ਪੋਹ (ਨਾਨਕਸ਼ਾਹੀ ਸੰਮਤ ੫੫੨)
ਦਸੰਬਰ 2020

2/- ਰੁਪਏ
RNI No. 88/57, Vol. 64, Issue 12, December 2020

ਮਾਸਿਕ

# ਗੁਰਦੁਆਰਾ ਗਜ਼ਟ

ਬੀਬੀ ਜਗੀਰ ਕੌਰ, ਜਿਨ੍ਹਾਂ ਨੂੰ ਸਿੱਖ ਕੌਮ ਦੀ ਪ੍ਰਤੀਨਿਧ ਧਾਰਮਿਕ ਸੰਸਥਾ
ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦੇ
ਚੌਥੀ ਵਾਰ ਪ੍ਰਧਾਨ ਬਣਨ ਦਾ ਮਾਣ ਪ੍ਰਾਪਤ ਹੋਇਆ

# ੨੭ ਨਵੰਬਰ ੨੦੨੦ ਨੂੰ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਜਨਰਲ ਇਜਲਾਸ ਵਿਚ ਚੁਣੇ ਗਏ ਅਹੁਦੇਦਾਰ ਤੇ ਅੰਤ੍ਰਿੰਗ ਮੈਂਬਰ ਸਾਹਿਬਾਨ

ਸ. ਸੁਰਜੀਤ ਸਿੰਘ ਭਿੱਟੇਵਡ
ਸੀਨੀਅਰ ਮੀਤ ਪ੍ਰਧਾਨ

ਬੀਬੀ ਜਗੀਰ ਕੌਰ
ਪ੍ਰਧਾਨ

ਬਾਬਾ ਬੂਟਾ ਸਿੰਘ
ਜੂਨੀਅਰ ਮੀਤ ਪ੍ਰਧਾਨ

ਸ. ਬਲਦੇਵ ਸਿੰਘ ਚੂੰਘਾਂ
ਅੰਤ੍ਰਿੰਗ ਮੈਂਬਰ

ਐਡਵੋਕੇਟ ਭਗਵੰਤ ਸਿੰਘ ਸਿਆਲਕਾ
ਜਨਰਲ ਸਕੱਤਰ

ਬਾਬਾ ਚਰਨਜੀਤ ਸਿੰਘ ਜੱਸੋਵਾਲ
ਅੰਤ੍ਰਿੰਗ ਮੈਂਬਰ

ਸ. ਨਵਤੇਜ ਸਿੰਘ ਕਾਉਣੀ
ਅੰਤ੍ਰਿੰਗ ਮੈਂਬਰ

ਸ. ਸਤਵਿੰਦਰ ਸਿੰਘ ਟੌਹੜਾ
ਅੰਤ੍ਰਿੰਗ ਮੈਂਬਰ

ਸ. ਅਜਮੇਰ ਸਿੰਘ ਖੇੜਾ
ਅੰਤ੍ਰਿੰਗ ਮੈਂਬਰ

ਸ. ਦਰਸ਼ਨ ਸਿੰਘ ਸ਼ੇਰਖਾਂ
ਅੰਤ੍ਰਿੰਗ ਮੈਂਬਰ

ਸ. ਭੁਪਿੰਦਰ ਸਿੰਘ ਭਲਵਾਨ
ਅੰਤ੍ਰਿੰਗ ਮੈਂਬਰ

ਸ. ਹਰਭਜਨ ਸਿੰਘ ਮਸਾਣਾ
ਅੰਤ੍ਰਿੰਗ ਮੈਂਬਰ

ਬੀਬੀ ਮਨਜੀਤ ਕੌਰ ਜਮਾਲਪੁਰ
ਅੰਤ੍ਰਿੰਗ ਮੈਂਬਰ

ਸ. ਮਿੱਠੂ ਸਿੰਘ ਕਾਹਨੇਕੇ
ਅੰਤ੍ਰਿੰਗ ਮੈਂਬਰ

ਸ. ਅਮਰੀਕ ਸਿੰਘ ਸ਼ਾਹਪੁਰ
ਅੰਤ੍ਰਿੰਗ ਮੈਂਬਰ

ੴ ਵਾਹਿਗੁਰੂ ਜੀ ਕੀ ਫ਼ਤਹ॥

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਦਾ

ਮਾਸਿਕ ਪੱਤਰ

# ਗੁਰਦੁਆਰਾ ਗਜ਼ਟ

ਸਥਾਪਤ ੧੯੨੯

| | | |
|---|---|---|
| ਪੋਹ | : | ਨਾਨਕਸ਼ਾਹੀ ਸੰਮਤ ੫੫੨ |
| ਅੰਕ 12 | : | ਜਿਲਦ 64 |
| ਦਸੰਬਰ | : | 2020 |

| | | |
|---|---|---|
| ਸੰਪਾਦਕ | : | ਮਨਜੀਤ ਸਿੰਘ |
| ਐਸੋਸੀਏਟ ਸੰਪਾਦਕ | : | ਹਰਭਜਨ ਸਿੰਘ ਵਕਤਾ |

| | | |
|---|---|---|
| ਡਿਜ਼ਾਈਨ | : | ਮਨਪ੍ਰੀਤ ਸਿੰਘ |
| ਤਸਵੀਰਾਂ | : | ਜਤਿੰਦਰ ਸਿੰਘ ਲਾਲੀ |

ਚੰਦਾ

| ਦੇਸ਼ | | ਵਿਦੇਸ਼ |
|---|---|---|
| ਸਾਲਾਨਾ 20/- | : | ਸਾਲਾਨਾ 500/- |
| ਲਾਈਫ 200/- | : | (ਹਵਾਈ ਡਾਕ) |

**Website : www.sgpc.net**
**E-mail : gurdwaragazette@gmail.com**
**info@sgpc.net**
**Phone : 0183-255 3956-60, Ext. 254**

## ਸੂਚਨਾ

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦੇ ਮਾਸਿਕ ਪੱਤਰ ਗੁਰਦੁਆਰਾ ਗਜ਼ਟ ਦੀ ਸਥਾਪਤੀ ਦੇ ਸਮੇਂ ਤੋਂ ਚੱਲ ਰਹੇ ਜਿਲਦ ਨੰਬਰ ਦੀ ਲੜੀ ਅਨੁਸਾਰ ਸਾਲ ੨੦੨੦ ਵਿਚ ਜਿਲਦ ਨੰਬਰ ੯੨ ਛਪ ਰਿਹਾ ਸੀ। ਪਰੰਤੂ ਆਰ.ਐਨ.ਆਈ. ਵਿਭਾਗ ਭਾਰਤ ਸਰਕਾਰ ਪਾਸ ਪਰਚੇ ਦੀ ਰਜਿਸਟ੍ਰੇਸ਼ਨ ੧੯੫੭ ਵਿਚ ਹੋਈ ਸੀ, ਜਿਸ ਸਬੰਧੀ ਆਰ.ਐਨ.ਆਈ. ਵਿਭਾਗ ਵੱਲੋਂ ਪੁੱਜੇ ਪੱਤਰ ਦੀ ਰੌਸ਼ਨੀ ਵਿਚ ਅੰਤ੍ਰਿੰਗ ਕਮੇਟੀ ਦੇ ਮਤਾ ਨੰਬਰ ੫੨੪ ਮਿਤੀ ੫-੯-੨੦੨੦ ਰਾਹੀਂ ਸਤੰਬਰ ੨੦੨੦ ਦੇ ਅੰਕ ਤੋਂ ਜਿਲਦ ਨੰਬਰ ੯੨ ਦੀ ਜਗ੍ਹਾ ੬੪ ਕੀਤਾ ਗਿਆ।

---

ਕੇਂਦਰੀ ਲਾਇਬ੍ਰੇਰੀ ਕਮੇਟੀ ਅਤੇ ਸੰਚਾਲਕ ਲੋਕ ਸੰਪਰਕ ਵਿਭਾਗ ਚੰਡੀਗੜ੍ਹ ਦੀ ਚਿੱਠੀ ਨੰ: ਲ. ਸ. ਵ. (ਲਾਇਬ)-68/10258 ਮਿਤੀ 20-6-67 ਰਾਹੀਂ ਸਰਕਾਰੀ ਲਾਇਬ੍ਰੇਰੀਆਂ ਲਈ ਪ੍ਰਵਾਨ ਹੈ।

*ਪ੍ਰਤੀ ਕਾਪੀ 2/-ਰੁਪਏ*

# ਤਤਕਰਾ



---

## ਪਾਠਕ ਧਿਆਨ ਦੇਣ

ਸਮੂਹ ਸੰਗਤ ਨੂੰ ਸਤਿਕਾਰ ਸਹਿਤ ਬੇਨਤੀ ਹੈ ਕਿ 'ਗੁਰਦੁਆਰਾ ਗਜ਼ਟ' ਮੈਗਜ਼ੀਨ ਵਿਚ ਧਾਰਮਿਕ ਸਮੱਗਰੀ ਅਤੇ ਗਤੀਵਿਧੀਆਂ ਛਾਪੀਆਂ ਜਾਂਦੀਆਂ ਹਨ। ਇਸ ਲਈ ਹਰੇਕ ਪਾਠਕ ਲਈ ਇਸ ਮੈਗਜ਼ੀਨ ਨੂੰ ਪੂਰਨ ਸਤਿਕਾਰਤ ਰੂਪ ਵਿਚ ਸੰਭਾਲਣਾ ਜ਼ਰੂਰੀ ਹੈ। ਇਸ ਨੂੰ ਪੜ੍ਹ ਕੇ ਏਧਰ-ਓਧਰ ਸੁੱਟਣ ਦੀ ਬਜਾਇ ਕਿਸੇ ਹੋਰ ਧਾਰਮਿਕ ਰੁਚੀ ਵਾਲੇ ਪਾਠਕ ਨੂੰ ਦੇ ਦਿਓ ਜਾਂ ਆਪਣੇ ਨੇੜੇ ਦੀ ਕਿਸੇ ਲਾਇਬ੍ਰੇਰੀ ਵਿਚ ਜਮ੍ਹਾਂ ਕਰਵਾ ਦਿਓ ਜੀ। ਪਰੰਤੂ ਜਾਣੇ-ਅਣਜਾਣੇ ਇਸ ਧਾਰਮਿਕ ਰਸਾਲੇ ਨੂੰ ਰੱਦੀ ਵਿਚ ਦੇ ਕੇ ਬੇਅਦਬੀ ਨਾ ਕਰੋ ਜੀ। -ਸੰਪਾਦਕ

ੴ ਸਤਿਗੁਰ ਪ੍ਰਸਾਦਿ॥

# ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਦਰਬਾਰ ਸਾਹਿਬ ਸ੍ਰੀ ਅੰਮ੍ਰਿਤਸਰ ਸਾਹਿਬ ਦੀ ਪਵਿੱਤਰ ਮਰਯਾਦਾ

## ਮਹੀਨਾ ਪੋਹ

* ਕਿਵਾੜ ਖੁੱਲ੍ਹਣ ਦਾ ਸਮਾਂ — ੩-੦੦ ਵਜੇ ਅੰਮ੍ਰਿਤ ਵੇਲੇ
* ਕੀਰਤਨ ਆਰੰਭ — ੩-੦੦ ਵਜੇ ਅੰਮ੍ਰਿਤ ਵੇਲੇ
* ਆਸਾ ਦੀ ਵਾਰ ਦਾ ਕੀਰਤਨ ਆਰੰਭ — ੪-੦੦ ਵਜੇ ਸਵੇਰੇ
* ਪਾਲਕੀ ਸਾਹਿਬ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਚੱਲਣ ਦਾ ਸਮਾਂ — ੫-੦੦ ਵਜੇ ਸਵੇਰੇ
* ਪਹਿਲਾ ਹੁਕਮਨਾਮਾ — ੫-੩੦ ਵਜੇ ਸਵੇਰੇ
* ਪਹਿਲੀ ਅਰਦਾਸ — ੬-੦੦ ਵਜੇ ਸਵੇਰੇ
* ਆਸਾ ਦੀ ਵਾਰ ਦੀ ਸਮਾਪਤੀ — ੭-੦੦ ਵਜੇ ਸਵੇਰੇ
* ਦੂਸਰੀ ਅਰਦਾਸ ਤੇ ਹੁਕਮਨਾਮਾ — ੭-੧੫ ਵਜੇ ਤੱਕ ਸਵੇਰੇ
* ਸ਼ਾਮ ਨੂੰ ਸੋਦਰੁ, ਰਹਰਾਸਿ ਸਾਹਿਬ ਦਾ ਪਾਠ ਸੂਰਜ ਛਿਪਣ ਉਪਰੰਤ ਸ਼ੁਰੂ ਹੁੰਦਾ ਹੈ।
* ਹੁਕਮਨਾਮਾ ਰਾਤ ਨੂੰ ਸਮਾਪਤੀ ਸਮੇਂ — ੯-੩੦ ਵਜੇ ਰਾਤ
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੋਂ ਪਾਲਕੀ ਸਾਹਿਬ ਚੱਲਣ ਦਾ ਸਮਾਂ — ੯-੪੫ ਵਜੇ ਰਾਤ
* ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਪਹੁੰਚਣ ਦਾ ਸਮਾਂ — ੧੦-੦੦ ਵਜੇ ਰਾਤ
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੇ ਕਿਵਾੜ ਖੁੱਲ੍ਹਣ ਤੋਂ ਲੈ ਕੇ ਸਮਾਪਤੀ ਤਕ ਅਖੰਡ ਕੀਰਤਨ ਹੁੰਦਾ ਰਹਿੰਦਾ ਹੈ।
* ਰਾਤ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸਵਾਰੀ ਜਾਣ ਉਪਰੰਤ ਇਕ ਘੰਟਾ ਸੇਵਾ ਤੇ ਸਫਾਈ ਆਦਿ ਉਪਰੰਤ ਇਸ਼ਨਾਨ ਕਰਾਉਣ ਦੀ ਸੇਵਾ ਸ਼ਰਧਾਲੂ, ਸੇਵਾਦਾਰਾਂ ਦੇ ਸਹਿਯੋਗ ਨਾਲ ਕਰਦੇ ਹਨ।
* ਇਸ਼ਨਾਨ ਸਮੇਂ ਮਿਲ ਕੇ ਪ੍ਰੇਮੀ ਇਸ਼ਨਾਨ ਕਰਾਉਂਦੇ ਹਨ ਅਤੇ ਨਾਲ ਬੜੇ ਹੀ ਪ੍ਰੇਮ ਸਹਿਤ ਰਸ-ਭਿੰਨੀ ਸੁਰ ਵਿਚ ਗੁਰਬਾਣੀ ਦੇ ਸ਼ਬਦ ਗਾਇਨ ਕਰਦੇ ਹਨ। ਇਸ਼ਨਾਨ ਆਦਿ ਦੀ ਸੇਵਾ ਕਰਾਉਣ ਉਪਰੰਤ ਵਿਛਾਈਆਂ 'ਤੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਸਿੰਘਾਸਨ ਸਜਾ ਕੇ ਅਰਦਾਸ ਹੁੰਦੀ ਹੈ ਤੇ ਕੜਾਹ ਪ੍ਰਸ਼ਾਦਿ ਦੀ ਦੇਗ ਵਰਤਦੀ ਹੈ।
* ਫਿਰ ਤਿੰਨ-ਪਹਿਰੇ ਦੀ ਚੌਂਕੀ ਦਾ ਕੀਰਤਨ ਆਰੰਭ ਹੁੰਦਾ ਹੈ।
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੀ ਵਿਚਕਾਰਲੀ ਛੱਤ ਅਤੇ ਗੁੰਬਦ ਵਿਚ ਹਰ ਵਕਤ ਅਖੰਡ ਪਾਠ ਸਾਹਿਬ ਚੱਲਦੇ ਹਨ, ਜਿਨ੍ਹਾਂ ਦਾ ਵਾਰੀ ਨਾਲ ਰੋਜ਼ਾਨਾ ਇਕ ਅਖੰਡ ਪਾਠ ਸਾਹਿਬ ਦਾ ਭੋਗ ਪੈਂਦਾ ਹੈ।

*ਪਾਠਕ/ਲੇਖਕ 'ਗੁਰਦੁਆਰਾ ਗਜ਼ਟ' ਲਈ ਰਚਨਾਵਾਂ, ਸਹਾਇਤਾ ਅਤੇ ਸੁਝਾਅ ਹੇਠ ਲਿਖੇ ਪਤੇ 'ਤੇ ਭੇਜਣ ਦੀ ਕ੍ਰਿਪਾਲਤਾ ਕਰਨ :*

**ਸਕੱਤਰ,**
*ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ-੧੪੩੦੦੬*
*ਫੋਨ : ੦੦੯੧-੧੮੩-੨੫੫੩੯੫੭,੫੮,੫੯*

# ੧੬ ਦਸੰਬਰ ਤੋਂ ੧੫ ਜਨਵਰੀ ਤਕ ਦੇ ਇਤਿਹਾਸਕ ਦਿਹਾੜੇ

**੧੬ ਦਸੰਬਰ** (ੳ) ਭਰੋਵਾਲ ਦੀ ਸੰਧੀ ਅੰਗਰੇਜ਼ਾਂ ਅਤੇ ਸਿੱਖ ਰਾਜ ਲਾਹੌਰ ਦਰਮਿਆਨ ਹੋਈ। ਜਿਸ ਅਨੁਸਾਰ ਗੁਲਾਬ ਸਿੰਘ ਨੂੰ ਜੰਮੂ-ਕਸ਼ਮੀਰ ਦੇ ਮਹਾਰਾਜੇ ਦੇ ਤੌਰ 'ਤੇ ਮਾਨਤਾ ਮਿਲੀ ਅਤੇ ਹੈਨਰੀ ਲਾਰੈਂਸ ਨੂੰ ਲਾਹੌਰ ਦਰਬਾਰ ਵਿਖੇ ਬਤੌਰ ਬਰਤਾਨਵੀਂ ਰੈਜ਼ੀਡੈਂਟ ਨਿਯੁਕਤ ਕੀਤਾ ਗਿਆ। (੧੬-੧੨-੧੮੪੬)

(ਅ) ਅੰਮ੍ਰਿਤਸਰ ਵਿਖੇ ਇਕ ਸਿੱਖ ਕਨਵੈਨਸ਼ਨ ਹੋਈ, ਜਿਸ ਵਿਚ ਪੰਜਾਬੀ ਸੂਬੇ ਦੀ ਮੰਗ ਪਹਿਲੀ ਵਾਰ ਕੀਤੀ ਗਈ। (੧੬-੧੨-੧੯੫੦)

**੧੭ ਦਸੰਬਰ** ਮਹਿਰਾਜ ਦੀ ਲੜਾਈ ਵਿਚ ਭਾਈ ਜੈਤਾ, ਭਾਈ ਸੁਖੀਆ ਮਾਂਡਨ ਤੇ ਸੈਂਕੜੇ ਹੋਰ ਸਿੰਘ ਸ਼ਹੀਦ ਹੋਏ। (੧੭-੧੨-੧੬੩੪)

**੧੮ ਦਸੰਬਰ** ਮੁਦਕੀ ਦੇ ਸਥਾਨ 'ਤੇ ਅੰਗਰੇਜ਼ਾਂ ਅਤੇ ਸਿੱਖਾਂ ਦਰਮਿਆਨ ਪਹਿਲੀ ਜੰਗ ਸ਼ੁਰੂ ਹੋਈ। (੧੮-੧੨-੧੮੪੫)

**੧੯ ਦਸੰਬਰ** ਪੰਜਾਬ ਅਸੈਂਬਲੀ ਨੇ ਪੰਜਾਬੀ ਬੋਲੀ ਨੂੰ ਸਰਕਾਰੀ ਬੋਲੀ ਹੋਣ ਦਾ ਬਿੱਲ ਪਾਸ ਕੀਤਾ। (੧੯-੧੨-੧੯੬੭)

**੨੨ ਦਸੰਬਰ** ਤੀਜੀ ਗੋਲਮੇਜ਼ ਕਾਨਫਰੰਸ ਲੰਡਨ ਵਿਚ ਹੋਈ ਸਿੱਖਾਂ ਨੇ ਇਸ ਦਾ ਮੁਕੰਮਲ ਬਾਈਕਾਟ ਕੀਤਾ। (੨੨-੧੨-੧੯੩੨)

**੨੩ ਦਸੰਬਰ** ਸਾਬਕਾ ਸਿੱਖ ਫ਼ੌਜੀਆਂ ਦੀ ਇਕ ਕਨਵੈਨਸ਼ਨ ਅੰਮ੍ਰਿਤਸਰ ਵਿਖੇ ਹੋਈ, ਇਸ ਵਿਚ ਹਜ਼ਾਰਾਂ ਦੀ ਗਿਣਤੀ ਵਿਚ ਸਾਬਕਾ ਸਿੱਖ ਫੌਜੀਆਂ ਨੇ ਧਰਮ ਯੁੱਧ ਮੋਰਚੇ ਦੀ ਹਮਾਇਤ ਕੀਤੀ। (੨੩-੧੨-੧੯੮੨)

**੨੪ ਦਸੰਬਰ** ਅਕਾਲੀ ਜਥਾ ਖਰਾ ਸੌਦਾ ਬਾਰ ਨੇ ਜਥੇਦਾਰ ਕਰਤਾਰ ਸਿੰਘ ਝੱਬਰ ਨੂੰ ਆਪਣਾ ਮੁਖੀ ਚੁਣ ਲਿਆ। (੨੪-੧੨-੧੯੨੦)

**੨੭ ਦਸੰਬਰ** ਸਿੱਖਾਂ ਨੇ ਗੁਰਦੁਆਰਾ ਸ੍ਰੀ ਫ਼ਤਹਿਗੜ੍ਹ ਸਾਹਿਬ ਦੀ ਸਟੇਜ ਤੋਂ ਉਸ ਸਮੇਂ ਦੇ ਪ੍ਰਧਾਨ ਮੰਤਰੀ ਜਵਾਹਰ ਲਾਲ ਨਹਿਰੂ ਨੂੰ ਸਪੀਚ ਨਾ ਕਰਨ ਦਿੱਤੀ। (੨੭-੧੨-੧੯੫੩)

**੨੮ ਦਸੰਬਰ** ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਗੁਰਦੁਆਰਾ ਭਾਈ ਫੇਰੂ ਦਾ ਪ੍ਰਬੰਧ ਸੰਭਾਲਿਆ। (੨੮-੧੨-੧੯੨੨)

**੨੯ ਦਸੰਬਰ** ਸ. ਮਹਿਤਾਬ ਸਿੰਘ ਨੇ ਸਰਬ ਪਾਰਟੀ ਕਨਵੈਨਸ਼ਨ ਦੇ ਲੀਡਰਾਂ ਨੂੰ ਮੁਖ਼ਾਤਿਬ ਹੁੰਦਿਆਂ ਕਿਹਾ ਕਿ ਜੇਕਰ ਸਰਕਾਰ ਨੇ ਸਿੱਖਾਂ ਨੂੰ ਅਣਗੌਲਿਆਂ ਕੀਤਾ ਤਾਂ ਭਾਰਤ ਦੇ ਭਵਿੱਖ ਦਾ ਫੈਸਲਾ ਕਿਰਪਾਨ ਦੀ ਧਾਰ 'ਤੇ ਕੀਤਾ ਜਾਵੇਗਾ। (੨੯-੧੨-੧੯੨੮)

**੩੦ ਦਸੰਬਰ** ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਕਿਰਪਾਨ ਧਾਰਨ ਕਰਨ ਦੇ ਹੱਕ ਲਈ ਐਜੀਟੇਸ਼ਨ ਦਾ ਐਲਾਨ ਕੀਤਾ। (੩੦-੧੨-੧੯੩੫)

**੩੧ ਦਸੰਬਰ** (ੳ) ਭਾਰਤ ਸਰਕਾਰ ਨੇ ਸਿੱਖਾਂ ਦੇ ਗੁਰਧਾਮਾਂ 'ਤੇ ਕਬਜ਼ਾ ਕਰਨ ਦੀ ਸਾਜ਼ਿਸ਼ ਵਜੋਂ ਗੁਰਦੁਆਰਾ ਬਿੱਲ ਵਿਚ ਸੋਧ ਕੀਤੀ। (੩੧-੧੨-੧੯੫੮)

(ਅ) ਪੰਜਾਬ ਸਰਕਾਰ ਨੇ ਇਹ ਮੰਨਿਆ ਕਿ ਸਾਲ ੧੯੮੭ ਵਿਚ ੩੨੮ ਸਿੱਖ ਮਾਰੇ ਗਏ ਅਤੇ ੩੭੫੧ ਗ੍ਰਿਫ਼ਤਾਰ ਕੀਤੇ ਗਏ ਸਨ। (੩੧-੧੨-੧੯੮੭)

੧ ਜਨਵਰੀ ਕਿਰਪਾਨ ਦੇ ਮੁੱਦੇ ’ਤੇ ਸਿੱਖਾਂ ਦੇ ਪਹਿਲੇ ਜਥੇ ਨੇ ਗ੍ਰਿਫ਼ਤਾਰੀ ਦਿੱਤੀ। (੧-੧-੧੯੩੬)

੬ ਜਨਵਰੀ ਸ਼ਹੀਦ ਭਾਈ ਸਤਵੰਤ ਸਿੰਘ ਤੇ ਭਾਈ ਕੇਹਰ ਸਿੰਘ ਨੂੰ ਇੰਦਰਾ ਗਾਂਧੀ ਕਤਲ-ਕਾਂਡ ਵਿਚ ਫਾਂਸੀ ਦਿੱਤੀ ਗਈ, ਫਾਂਸੀ ਤੋਂ ਬਾਅਦ ਇਨ੍ਹਾਂ ਸ਼ਹੀਦਾਂ ਦੀਆਂ ਲਾਸ਼ਾਂ ਦਾ ਸਸਕਾਰ ਜੇਲ੍ਹ ਦੇ ਅੰਦਰ ਹੀ ਕਰ ਦਿੱਤਾ ਗਿਆ ਅਤੇ ਇਸ ਸਾਰੀ ਕਾਰਵਾਈ ਦੌਰਾਨ ਸਾਰੇ ਪੰਜਾਬ ਵਿਚ ਕਰਫਿਊ ਲਗਾਇਆ ਗਿਆ। (੬-੧-੧੯੮੯)

੭ ਜਨਵਰੀ ਸ਼੍ਰੋਮਣੀ ਕਮੇਟੀ ਦੀ ਨਵੀਂ ਅੰਤ੍ਰਿੰਗ ਕਮੇਟੀ ਨੂੰ ਗ੍ਰਿਫ਼ਤਾਰ ਕਰ ਲਿਆ ਗਿਆ ਤੇ ਸ਼੍ਰੋਮਣੀ ਕਮੇਟੀ ਨੇ ਗੁਰਦੁਆਰਾ ਗੰਗਸਰ ਜੈਤੋ ਦੇ ਮੋਰਚੇ 'ਤੇ ਸ਼ਹੀਦੀ ਜਥੇ ਭੇਜਣ ਦਾ ਫੈਸਲਾ ਕੀਤਾ। (੭-੧-੧੯੨੪)

੯ ਜਨਵਰੀ ਅੰਮ੍ਰਿਤਸਰ ਵਿਖੇ ਬੁੱਧੀਜੀਵੀਆਂ ਦੀ ਇਕ ਕਾਨਫਰੰਸ ਹੋਈ ਜਿਸ ਵਿਚ ਧਰਮ ਯੁੱਧ ਮੋਰਚੇ ਦੀ ਹਮਾਇਤ ਕੀਤੀ ਗਈ। (੯-੧-੧੯੮੩)

੧੧ ਜਨਵਰੀ ਭਾਈ ਸਤਵੰਤ ਸਿੰਘ ਤੇ ਭਾਈ ਕੇਹਰ ਸਿੰਘ ਦੀ ਅੰਤਮ ਅਰਦਾਸ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਕੀਤੀ ਗਈ। (੧੧-੧-੧੯੮੯)

੧੨ ਜਨਵਰੀ ਸਿੱਖਾਂ ਨੇ ਸ੍ਰੀ ਅਨੰਦਪੁਰ ਸਾਹਿਬ ਦੇ ਗੁਰਧਾਮਾਂ ਦਾ ਪ੍ਰਬੰਧ ਸੰਭਾਲਿਆ। (੧੨-੧-੧੯੨੩)

੧੩ ਜਨਵਰੀ (ੳ) ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੇ ਆਗਮਨ ਗੁਰਪੁਰਬ ਸਮੇਂ ਜੰਮੂ ਵਿਖੇ ਸੰਗਤਾਂ ਵੱਲੋਂ ਕੱਢੇ ਜਾ ਰਹੇ ਇਕ ਨਗਰ ਕੀਰਤਨ 'ਤੇ ਹਿੰਦੂਆਂ ਨੇ ਹਮਲਾ ਕਰ ਦਿੱਤਾ। ਇਸ ਵਿੱਚ ੯ ਸਿੱਖ ਸ਼ਹੀਦ ਹੋ ਗਏ। (੧੩-੧-੧੯੮੯)

(ਅ) ਸਿੱਖਾਂ ਅਤੇ ਅੰਗਰੇਜ਼ਾਂ ਦਰਮਿਆਨ ਚੇਲਿਆਂ ਵਾਲੀ ਦੇ ਸਥਾਨ ’ਤੇ ਇਕ ਲੜਾਈ ਹੋਈ ਜਿਸ ਵਿਚ ਅੰਗਰੇਜ਼ਾਂ ਦੇ ੧੩੨ ਅਫਸਰ ਅਤੇ ੨੪੪੬ ਫ਼ੌਜੀ ਜਵਾਨ ਮਾਰੇ ਗਏ। ਏਨੇ ਜ਼ਿਆਦਾ ਫੌਜੀ ਜਾਨੀ ਨੁਕਸਾਨ ਤੋਂ ਚਿੜ੍ਹ ਖਾ ਕੇ ਅੰਗਰੇਜ਼ ਫ਼ੌਜ ਨੇ ਕਈ ਦਿਨ ਆਮ ਸਿੱਖਾਂ ਦਾ ਕਤਲੇਆਮ ਕੀਤਾ। ਇਹ ਘਟਨਾ ਆਪਣੇ ਆਪ ਨੂੰ ਸੱਭਿਅਕ ਅਖਵਾਉਣ ਵਾਲੇ ਅੰਗਰੇਜ਼ਾਂ ਦੀ ਦਰਿੰਦਗੀ ਦਾ ਇਕ ਨਮੂਨਾ ਸੀ, ਜਿਸ ਨੇ ਸਿੱਖਾਂ ’ਤੇ ਹੋਏ ਪਹਿਲੇ ਮੁਗ਼ਲੀਆ ਅੱਤਿਆਚਾਰਾਂ ਨੂੰ ਵੀ ਮਾਤ ਪਾ ਦਿੱਤੀ। (੧੩-੧-੧੮੪੯)

੧੪ ਜਨਵਰੀ (ੳ) ਗੁਰਦੁਆਰਾ ਰਕਾਬ ਗੰਜ ਦਿੱਲੀ ਦੀ ਬਾਹਰਲੀ ਦੀਵਾਰ ਬ੍ਰਿਟਿਸ਼ ਸਰਕਾਰ ਨੇ ਢਾਹ ਦਿੱਤੀ। (੧੪-੧-੧੯੧੪)

(ਅ) ਪੰਜਾਬ ਵਿਚ ਜ਼ਿਲ੍ਹਾ ਪੱਧਰ ’ਤੇ ਦਫਤਰੀ ਕੰਮ-ਕਾਜ ਪੰਜਾਬੀ ਵਿਚ ਹੋਣਾ ਸ਼ੁਰੂ ਹੋਇਆ। (੧੪-੧-੧੯੬੭)

(ੲ) ਫ਼ਾਜ਼ਿਲਕਾ ਤੇ ਅਬੋਹਰ ਦੇ ਇਲਾਕੇ ਪੰਜਾਬ ਵਿਚ ਰਹਿਣੇ ਚਾਹੀਦੇ ਹਨ ਜਾਂ ਹਰਿਆਣਾ ਨੂੰ ਦਿੱਤੇ ਜਾਣੇ ਚਾਹੀਦੇ ਹਨ, ਦੇ ਸੰਬੰਧ ਵਿਚ ਇਸ ਜ਼ੋਨ ਦੇ ੫੪ ਪਿੰਡਾਂ ਦੀ ਰਾਇ ਸ਼ੁਮਾਰੀ ਕੀਤੀ ਗਈ। ਇਸ ਰਾਇ ਸ਼ੁਮਾਰੀ ਦੌਰਾਨ ਇਨ੍ਹਾਂ ਪਿੰਡਾਂ ਦੇ ਪੰਜਾਬੀ ਬੋਲਣ ਵਾਲੇ ਹਿੰਦੂਆਂ ਨੇ ਆਪਣੀ ਮਾਤ-ਭਾਸ਼ਾ ਹਿੰਦੀ ਲਿਖਵਾਈ ਤੇ ਇਸ ਦੇ ਬਾਵਜੂਦ ਵੀ ਅਖ਼ੀਰਲੇ ਸਮੇਂ ਕੰਦੂਖੇੜਾ ਪਿੰਡ ਦੀ ਰਾਇ ਸ਼ੁਮਾਰੀ ਤੋਂ ਇਹ ਦੋਵੇਂ ਇਲਾਕੇ ਹਰਿਆਣਾ ਵਿਚ ਜਾਣੋਂ ਬਚ ਗਏ। ਕੰਦੂਖੇੜਾ ਰਾਇ ਸ਼ੁਮਾਰੀ ਵਿਚ ਸ. ਪ੍ਰਕਾਸ਼ ਸਿੰਘ ਬਾਦਲ ਨੇ ਅਹਿਮ ਰੋਲ ਅਦਾ ਕੀਤਾ। (੧੪-੧-੧੯੮੬) ■

**ਗੁਰਬਾਣੀ ਵਿਚਾਰ:**

# ਪੋਖਿ ਤੁਖਾਰੁ ਨ ਵਿਆਪਈ...

ਪੋਖਿ ਤੁਖਾਰੁ ਨ ਵਿਆਪਈ ਕੰਠਿ ਮਿਲਿਆ ਹਰਿ ਨਾਹੁ ॥
ਮਨੁ ਬੇਧਿਆ ਚਰਨਾਰਬਿੰਦ ਦਰਸਨਿ ਲਗੜਾ ਸਾਹੁ ॥
ਓਟ ਗੋਵਿੰਦ ਗੋਪਾਲ ਰਾਇ ਸੇਵਾ ਸੁਆਮੀ ਲਾਹੁ ॥
ਬਿਖਿਆ ਪੋਹਿ ਨ ਸਕਈ ਮਿਲਿ ਸਾਧੂ ਗੁਣ ਗਾਹੁ ॥
ਜਹ ਤੇ ਉਪਜੀ ਤਹ ਮਿਲੀ ਸਚੀ ਪ੍ਰੀਤਿ ਸਮਾਹੁ ॥
ਕਰੁ ਗਹਿ ਲੀਨੀ ਪਾਰਬ੍ਰਹਮਿ ਬਹੁੜਿ ਨ ਵਿਛੁੜੀਆਹੁ ॥
ਬਾਰਿ ਜਾਉ ਲਖ ਬੇਰੀਆ ਹਰਿ ਸਜਣੁ ਅਗਮ ਅਗਾਹੁ ॥
ਸਰਮ ਪਈ ਨਾਰਾਇਣੈ ਨਾਨਕ ਦਰਿ ਪਈਆਹੁ ॥
ਪੋਖੁ ਸੋੁਹੰਦਾ ਸਰਬ ਸੁਖ ਜਿਸੁ ਬਖਸੇ ਵੇਪਰਵਾਹੁ ॥੧੧॥

(ਪੰਨਾ ੧੩੫)

ਪੋਹ ਦੇ ਮਹੀਨੇ ਜਿਸ ਜੀਵ-ਇਸਤਰੀ ਦੇ ਗਲ ਨਾਲ (ਹਿਰਦੇ ਵਿਚ) ਪ੍ਰਭੂ-ਪਤੀ ਲੱਗਾ ਹੋਇਆ ਹੋਵੇ, ਉਸ ਨੂੰ ਕੱਕਰ (ਮਨ ਦੀ ਕਠੋਰਤਾ, ਕੋਰਾਪਨ) ਜ਼ੋਰ ਨਹੀਂ ਪਾ ਸਕਦਾ, (ਕਿਉਂਕਿ) ਉਸ ਦੀ ਬਿਰਤੀ ਪ੍ਰਭੂ ਦੇ ਦੀਦਾਰ ਦੀ ਤਾਂਘ ਵਿਚ ਜੁੜੀ ਰਹਿੰਦੀ ਹੈ, ਉਸ ਦਾ ਮਨ ਪ੍ਰਭੂ ਦੇ ਸੋਹਣੇ ਚਰਨਾਂ ਵਿਚ ਬੱਝਾ ਰਹਿੰਦਾ ਹੈ।

ਜਿਸ ਜੀਵ-ਇਸਤਰੀ ਨੇ ਗੋਬਿੰਦ ਗੋਪਾਲ ਦਾ ਆਸਰਾ ਲਿਆ ਹੈ, ਉਸ ਨੇ ਪ੍ਰਭੂ-ਪਤੀ ਦੀ ਸੇਵਾ ਦਾ ਲਾਭ ਖੱਟਿਆ ਹੈ, ਮਾਇਆ ਉਸ ਨੂੰ ਪੋਹ ਨਹੀਂ ਸਕਦੀ, ਗੁਰੂ ਨੂੰ ਮਿਲ ਕੇ ਉਸ ਨੇ ਪ੍ਰਭੂ ਦੀ ਸਿਫ਼ਤਿ-ਸਾਲਾਹ ਵਿਚ ਚੁੱਭੀ ਲਾਈ ਹੈ। ਜਿਸ ਪਰਮਾਤਮਾ ਤੋਂ ਉਸ ਨੇ ਜਨਮ ਲਿਆ ਹੈ, ਉਸੇ ਵਿਚ ਉਹ ਜੁੜੀ ਰਹਿੰਦੀ ਹੈ, ਉਸ ਦੀ ਲਿਵ ਪ੍ਰਭੂ ਦੀ ਪ੍ਰੀਤ ਵਿਚ ਲੱਗੀ ਰਹਿੰਦੀ ਹੈ। ਪਾਰਬ੍ਰਹਮ ਨੇ (ਉਸ ਦਾ) ਹੱਥ ਫੜ ਕੇ (ਉਸ ਨੂੰ ਆਪਣੇ ਚਰਨਾਂ ਵਿਚ) ਜੋੜਿਆ ਹੁੰਦਾ ਹੈ, ਉਹ ਮੁੜ (ਉਸ ਦੇ ਚਰਨਾਂ ਤੋਂ) ਵਿਛੁੜਦੀ ਨਹੀਂ। (ਪਰ) ਉਹ ਸੱਜਣ ਪ੍ਰਭੂ ਬੜਾ ਅਪਹੁੰਚ ਹੈ, ਬੜਾ ਡੂੰਘਾ ਹੈ, ਮੈਂ ਉਸ ਤੋਂ ਲੱਖ ਵਾਰੀ ਕੁਰਬਾਨ ਹਾਂ। ਹੇ ਨਾਨਕ! (ਉਹ ਬੜਾ ਦਿਆਲ ਹੈ) ਦਰ ਉੱਤੇ ਡਿੱਗਿਆਂ ਦੀ ਉਸ ਪ੍ਰਭੂ ਨੂੰ ਇੱਜ਼ਤ ਰੱਖਣੀ ਹੀ ਪੈਂਦੀ ਹੈ।

ਜਿਸ ਉੱਤੇ ਉਹ ਬੇਪਰਵਾਹ ਪਰਮਾਤਮਾ ਮਿਹਰ ਕਰਦਾ ਹੈ, ਉਸ ਨੂੰ ਪੋਹ ਦਾ ਮਹੀਨਾ ਸੁਹਾਵਣਾ ਲੱਗਦਾ ਹੈ, ਉਸ ਨੂੰ ਸਾਰੇ ਹੀ ਸੁਖ ਮਿਲ ਜਾਂਦੇ ਹਨ ॥੧੧॥

■

*ਸੰਪਾਦਕੀ...*

# ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਦੀਆਂ ਪ੍ਰਬੰਧਕੀ ਤਰਜ਼ੀਹਾਂ

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸਿੱਖ ਪੰਥ ਦੀ ਪ੍ਰਤੀਨਿਧ ਧਾਰਮਿਕ ਸੰਸਥਾ ਹੈ। ਇਸ ਦੀ ਸਥਾਪਨਾ ੧੫ ਨਵੰਬਰ ੧੯੨੦ ਨੂੰ ਸ੍ਰੀ ਅਕਾਲ ਤਖ਼ਤ ਸਾਹਿਬ 'ਤੇ ਹੋਈ ਸੀ। ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਸੌ ਸਾਲਾਂ ਦੇ ਸਫ਼ਰ ਦੌਰਾਨ ਗੁਰਦੁਆਰਾ ਪ੍ਰਬੰਧਾਂ ਦੇ ਨਾਲ-ਨਾਲ ਧਰਮ ਪ੍ਰਚਾਰ, ਸਿਹਤ, ਸਿੱਖਿਆ, ਲੋਕ ਭਲਾਈ ਆਦਿ ਖੇਤਰਾਂ ਵਿਚ ਵੱਡੀਆਂ ਮੱਲਾਂ ਮਾਰੀਆਂ ਹਨ। ਇਸ ਮਹਾਨ ਸੰਸਥਾ ਦੀ ਅਗਵਾਈ ਕਰਨ ਲਈ ਕੌਮ ਦੀਆਂ ਅਹਿਮ ਸ਼ਖ਼ਸੀਅਤਾਂ ਨੇ ਸਮੇਂ-ਸਮੇਂ ਯੋਗਦਾਨ ਪਾਇਆ। ਇਸ ਦੇ ਪਹਿਲੇ ਪ੍ਰਧਾਨ ਸ. ਸੁੰਦਰ ਸਿੰਘ ਮਜੀਠੀਆ ਬਣੇ, ਜਦਕਿ ਹੁਣ ਤੱਕ ੨੭ ਸ਼ਖ਼ਸੀਅਤਾਂ ਨੂੰ ਸਮੇਂ-ਸਮੇਂ ੪੩ ਵਾਰ ਇਸ ਕੌਮੀ ਸੰਸਥਾ ਦੀ ਪ੍ਰਧਾਨਗੀ ਦੀ ਸੇਵਾ ਦਾ ਮੌਕਾ ਮਿਲਿਆ। ਬੀਬੀ ਜਗੀਰ ਕੌਰ ਇਸ ਦੇ ਮੌਜੂਦਾ ਪ੍ਰਧਾਨ ਚੁਣੇ ਗਏ ਹਨ। ਉਨ੍ਹਾਂ ਨੂੰ ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਇਤਿਹਾਸਕ ਤੇਜਾ ਸਿੰਘ ਸਮੁੰਦਰੀ ਹਾਲ 'ਚ ੨੭ ਨਵੰਬਰ ੨੦੨੦ ਨੂੰ ਹੋਏ ਜਨਰਲ ਇਜਲਾਸ ਦੌਰਾਨ ਇਹ ਸੇਵਾ ਮਿਲੀ। ਬੀਬੀ ਜਗੀਰ ਕੌਰ ਇਸ ਤੋਂ ਪਹਿਲਾਂ ਵੀ ਤਿੰਨ ਵਾਰ ਪ੍ਰਧਾਨ ਰਹਿ ਚੁੱਕੇ ਹਨ। ਉਹ ਪਹਿਲੀ ਵਾਰ ੧੬ ਮਾਰਚ ੧੯੯੯ ਨੂੰ ਪ੍ਰਧਾਨ ਬਣੇ ਅਤੇ ੩੦ ਨਵੰਬਰ ੨੦੦੦ ਤੱਕ ਲਗਾਤਾਰ ਦੋ ਵਾਰ ਇਸ ਅਹੁਦੇ 'ਤੇ ਬਿਰਾਜਮਾਨ ਰਹੇ। ਇਸ ਤੋਂ ਬਾਅਦ ਉਹ ਤੀਸਰੀ ਵਾਰ ੨੩ ਸਤੰਬਰ ੨੦੦੪ ਨੂੰ ਪ੍ਰਧਾਨ ਬਣੇ। ਹੁਣ ਉਹ ਚੌਥੀ ਵਾਰ ਪ੍ਰਧਾਨਗੀ ਦੀ ਸੇਵਾ ਲਈ ਚੁਣੇ ਗਏ ਹਨ।

ਬੀਬੀ ਜਗੀਰ ਕੌਰ ਨੂੰ ਸ਼੍ਰੋਮਣੀ ਕਮੇਟੀ ਦੇ ਇਕਲੌਤੇ ਇਸਤਰੀ ਪ੍ਰਧਾਨ ਹੋਣ ਦਾ ਮਾਣ ਹਾਸਲ ਹੋਇਆ ਹੈ। ਬੀ.ਐਸ.ਸੀ., ਬੀ-ਐੱਡ ਤੱਕ ਉੱਚ ਵਿਦਿਆ ਹਾਸਲ ਬੀਬੀ ਜਗੀਰ ਕੌਰ ਨੇ ਕੁਝ ਸਮਾਂ ਅਧਿਆਪਕਾ ਵਜੋਂ ਵੀ ਵਿਦਿਆ ਦਾ ਚਾਨਣ ਵੰਡਿਆ। ਉਨ੍ਹਾਂ ਨੇ ੧੯੮੭ ਵਿਚ ਸਰਕਾਰੀ ਨੌਕਰੀ ਤੋਂ ਤਿਆਗ ਪੱਤਰ ਦੇਣ ਉਪਰੰਤ ਸੰਤ ਬਾਬਾ ਪ੍ਰੇਮ ਸਿੰਘ ਮੁਰਾਲੇ ਵਾਲਿਆਂ ਦੇ ਮੁੱਖ ਅਸਥਾਨ ਬੇਗੋਵਾਲ ਵਿਖੇ ਮੁੱਖ ਸੇਵਾਦਾਰ ਵਜੋਂ ਸੇਵਾ ਸੰਭਾਲੀ।

ਬੀਬੀ ਜਗੀਰ ਕੌਰ ਧਾਰਮਿਕ ਰੁਚੀਆਂ ਵਾਲੀ ਸ਼ਖ਼ਸੀਅਤ ਹਨ ਅਤੇ ਇਕ ਬੇਬਾਕ ਬੁਲਾਰੇ ਦੇ ਤੌਰ 'ਤੇ ਜਾਣੇ ਜਾਂਦੇ ਹਨ। ਉਹ ਕੌਮੀ ਮਸਲਿਆਂ ਬਾਰੇ ਡੂੰਘੀ ਸਮਝ ਰੱਖਦੇ ਹਨ। ਬੀਤੇ ਸਮੇਂ ਵਿਚ ਉਨ੍ਹਾਂ ਵੱਲੋਂ ਨਿਭਾਈ ਪ੍ਰਧਾਨਗੀ ਸੇਵਾ ਦੀ ਗੱਲ ਕਰੀਏ ਤਾਂ ਇਸ ਦੌਰਾਨ ਉਨ੍ਹਾਂ ਨੇ ਕਈ ਵੱਡੇ ਕਾਰਜ ਕੀਤੇ ਤੇ ਅਹਿਮ ਫੈਸਲੇ ਲਏ। ਇਸ ਦੌਰਾਨ ਉਨ੍ਹਾਂ ਨੂੰ ਕਈ ਸ਼ਤਾਬਦੀਆਂ ਮਨਾਉਣ ਦਾ ਸੁਭਾਗ ਪ੍ਰਾਪਤ ਹੋਇਆ। ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਅਗਵਾਈ ਕਰਨਾ ਇਕ ਵੱਡੀ ਜ਼ੁੰਮੇਵਾਰੀ ਹੈ, ਜਿਸ ਲਈ ਸਮੁੱਚੇ ਪੰਥ ਦਾ ਸਹਿਯੋਗ ਜ਼ਰੂਰੀ ਹੈ। ਬੀਬੀ ਜਗੀਰ ਕੌਰ ਨੇ ਚੌਥੀ ਵਾਰ ਪ੍ਰਧਾਨਗੀ ਮਿਲਣ ਮਗਰੋਂ ਕੌਮੀ ਏਕਤਾ ਲਈ ਵੱਡੇ ਯਤਨਾਂ ਦੇ ਸਪੱਸ਼ਟ ਸੰਕੇਤ ਦਿੱਤੇ ਹਨ। ਉਨ੍ਹਾਂ ਨੇ ਆਖਿਆ ਹੈ ਕਿ ਕੌਮੀ ਇੱਕਜੁਟਤਾ ਬੇਹੱਦ ਜ਼ਰੂਰੀ ਹੈ ਅਤੇ ਇਸ ਸਬੰਧ ਵਿਚ ਉਹ ਨਿਰੰਤਰ ਕਾਰਜਸ਼ੀਲ ਰਹਿਣਗੇ। ਜਿਥੇ ਸਿੱਖ ਧਰਮ ਦੇ ਪ੍ਰਚਾਰ ਪ੍ਰਸਾਰ ਲਈ ਵੱਡੇ ਯਤਨ ਕੀਤੇ ਜਾਣਗੇ, ਉਥੇ ਹੀ ਸਮੁੱਚੇ ਕੌਮੀ ਪਰਿਵਾਰ ਦੀ ਸਲਾਹ ਨਾਲ ਕੌਮੀ ਮਸਲਿਆਂ ਦੇ ਸਰਲੀਕਰਨ ਲਈ ਪਹਿਲ ਕੀਤੀ ਜਾਵੇਗੀ। ਕੌਮੀ ਇੱਕਜੁਟਤਾ ਨਾਲ ਹੀ ਪੰਥਕ ਚੁਣੌਤੀਆਂ ਅਤੇ ਸਮੱਸਿਆਵਾਂ ਦਾ ਹੱਲ ਸੰਭਵ ਹੈ ਅਤੇ ਇਸੇ ਦਿਸ਼ਾ ਵਿਚ ਹੀ ਅੱਗੇ ਵਧਿਆ ਜਾਵੇਗਾ।

ਬੀਬੀ ਜਗੀਰ ਕੌਰ ਨੇ ਸ਼੍ਰੋਮਣੀ ਕਮੇਟੀ ਵਿਚ ਇਕ ਬੇਹਤਰ ਵਿਚਾਰ ਪ੍ਰਬੰਧ ਉਸਾਰਨ ਦੀ ਵਚਨਬੱਧਤਾ ਪ੍ਰਗਟਾਈ ਹੈ, ਜੋ ਬੇਹੱਦ ਜ਼ਰੂਰੀ ਵੀ ਹੈ। ਕਿਸੇ ਵੀ ਸੰਸਥਾ ਦੇ ਕਾਰਜਾਂ ਵਿਚ ਨਿਖਾਰ ਲਿਆਉਣ ਲਈ ਸੁਝਾਅ ਅਤੇ ਰਾਇ-ਮਸ਼ਵਰਾ ਜ਼ਰੂਰੀ ਹੁੰਦਾ ਹੈ। ਪੁੱਜੇ ਵਿਚਾਰਾਂ ਦੇ ਮੰਥਨ ਮਗਰੋਂ ਠੋਸ ਨਿਰਣਾ ਬੇਹਤਰ ਨਤੀਜੇ ਦਿੰਦਾ ਹੈ। ਬੀਬੀ ਜਗੀਰ ਕੌਰ ਨੇ ਇਸ ਦਿਸ਼ਾ ਵਿਚ ਹਰ ਇਕ ਦੇ ਸੁਝਾਅ ਅਤੇ ਵਿਚਾਰਾਂ ਦਾ ਸਵਾਗਤ ਕਰਦਿਆਂ ਇਸ ਰਵਾਇਤ ਨੂੰ ਲਾਗੂ ਕਰਨ ਪ੍ਰਤੀ ਵਚਨਬੱਧਤਾ ਪ੍ਰਗਟਾਈ ਹੈ। ਉਨ੍ਹਾਂ ਆਖਿਆ ਹੈ ਕਿ ਕਿਸੇ ਵੀ ਸੰਸਥਾ ਦੇ ਚੰਗੇ ਭਵਿੱਖੀ ਨਤੀਜਿਆਂ ਲਈ ਸਮੂਹਿਕ ਸਹਿਯੋਗ ਅਹਿਮ ਹੁੰਦਾ ਹੈ। ਇਸ ਲਈ ਸ਼੍ਰੋਮਣੀ ਕਮੇਟੀ ਸਿੱਖ ਪੰਥ ਦੇ ਸ਼ਾਨਾਮੱਤੇ ਇਤਿਹਾਸ ਦੀ ਰੌਸ਼ਨੀ ਵਿਚ ਕਾਰਜਸ਼ੀਲ ਰਹਿੰਦਿਆਂ ਹਰ ਚੰਗੇ ਵਿਚਾਰ ਦਾ ਸਵਾਗਤ ਕਰੇਗੀ। ਬੀਬੀ ਜਗੀਰ ਕੌਰ ਨੇ ਪ੍ਰਧਾਨਗੀ-ਪਦ ਸੰਭਾਲਣ ਮਗਰੋਂ ਆਪਣੀਆਂ ਤਰਜ਼ੀਹਾਂ ਪੰਥਕ ਸੰਸਥਾ ਦੇ ਅਕਸ ਨੂੰ ਬੇਹਤਰ ਬਣਾਉਣਾ ਅਤੇ ਇਸ ਲਈ ਹਰ ਲੋੜੀਂਦੇ ਕਦਮ ਚੁੱਕਣਾ ਦੱਸੀਆਂ ਹਨ। ਉਨ੍ਹਾਂ ਨੇ ਧਰਮ ਪ੍ਰਚਾਰ ਨੂੰ ਤੇਜ਼ ਕਰਨਾ ਮੁੱਢਲੇ ਕੰਮਾਂ ਵਿਚ ਸ਼ਾਮਲ ਕੀਤਾ ਹੈ। ਇਸ ਸਬੰਧ ਵਿਚ ਉਨ੍ਹਾਂ ਨੇ ਧਰਮ ਪ੍ਰਚਾਰ ਕਮੇਟੀ ਦੇ ਪ੍ਰਚਾਰਕਾਂ, ਢਾਡੀ ਤੇ ਕਵੀਸ਼ਰ ਜਥਿਆਂ ਨਾਲ ਇਕੱਤਰਤਾ ਕਰਕੇ ਜਿਥੇ ਉਨ੍ਹਾਂ ਦੇ ਸੁਝਾਅ ਅਤੇ ਵਿਚਾਰ ਜਾਣੇ ਹਨ, ਉਥੇ ਹੀ ਸ਼ਤਾਬਦੀਆਂ ਨੂੰ ਸਮਰਪਿਤ ਜ਼ੋਰਦਾਰ ਧਰਮ ਪ੍ਰਚਾਰ ਲਹਿਰ ਆਰੰਭਣ ਦਾ ਫੈਸਲਾ ਕੀਤਾ ਹੈ। ਉਨ੍ਹਾਂ ਨੇ ਪ੍ਰਚਾਰਕਾਂ ਨੂੰ ਗੁਰਮਤਿ ਸਮਾਗਮਾਂ ਦੇ ਨਾਲ-ਨਾਲ ਸੰਗਤ ਨਾਲ ਸੰਵਾਦ ਰਚਾ ਕੇ ਗੁਰਬਾਣੀ, ਇਤਿਹਾਸ ਅਤੇ ਸਿੱਖ ਰਹਿਤ ਮਰਯਾਦਾ ਬਾਰੇ ਜਾਣਕਾਰੀ ਦੇਣ ਨੂੰ ਵਿਸ਼ੇਸ਼ ਤਵੱਜੋਂ ਦੇਣ ਲਈ ਕਿਹਾ ਹੈ ਅਤੇ ਮੌਜੂਦਾ ਸਮੇਂ ਸੋਸ਼ਲ ਮੀਡੀਆ ਦੀ ਭੂਮਿਕਾ ਨੂੰ ਸਮਝਣ ਲਈ ਵੀ ਪ੍ਰਚਾਰਕਾਂ ਨੂੰ ਪ੍ਰੇਰਿਆ। ਇਸ ਦੇ ਨਾਲ ਹੀ ਉਨ੍ਹਾਂ ਪ੍ਰਚਾਰਕਾਂ ਨੂੰ ਕੌਮੀ ਮਸਲਿਆਂ ਬਾਰੇ ਜਾਣਕਾਰੀ ਰੱਖਣ ਅਤੇ ਇਸ ਦੇ ਨਾਲ ਹੀ ਸਿੱਖੀ ਵਿਰੁੱਧ ਟਿੱਪਣੀਆਂ ਕਰਨ ਵਾਲੇ ਲੋਕਾਂ ਨੂੰ ਜਵਾਬ ਦੇਣ ਲਈ ਸਦਾ ਤਿਆਰ ਰਹਿਣ ਦੀ ਵੀ ਅਪੀਲ ਕੀਤੀ। ਬੀਬੀ ਜਗੀਰ ਕੌਰ ਨੇ ਗੁਰਦੁਆਰਾ ਮੈਨੇਜਰਾਂ ਨਾਲ ਵੀ ਇਸੇ ਦਿਸ਼ਾ ਵਿਚ ਹੀ ਇਕੱਤਰਤਾਵਾਂ ਕਰਕੇ ਗੁਰੂ ਘਰਾਂ ਅੰਦਰ ਆਉਂਦੀ ਸੰਗਤ ਦੀਆਂ ਭਾਵਨਾਵਾਂ ਨੂੰ ਪ੍ਰਬੰਧਕੀ ਕਾਰਜਾਂ ਵਿਚ ਸ਼ਾਮਲ ਕਰਨ ਲਈ ਕਿਹਾ ਹੈ। ਉਨ੍ਹਾਂ ਮੁੱਢਲੀਆਂ ਮੀਟਿੰਗਾਂ ਦੌਰਾਨ ਸਾਫ਼ ਸੰਕੇਤ ਦਿੱਤਾ ਹੈ ਕਿ ਕਿਸੇ ਵੀ ਅਣਗਹਿਲੀ ਅਤੇ ਲਾ-ਪ੍ਰਵਾਹੀ ਕਰਨ ਵਾਲੇ ਮੁਲਾਜ਼ਮ ਨੂੰ ਬਖ਼ਸ਼ਿਆਂ ਨਹੀਂ ਜਾਵੇਗਾ। ਸਮਾਜ ਭਲਾਈ ਲਈ ਬੀਬੀ ਜਗੀਰ ਕੌਰ ਦੀਆਂ ਤਰਜ਼ੀਹਾਂ ਵੀ ਸਪੱਸ਼ਟ ਹਨ। ਹਾਲ ਹੀ ਵਿਚ ਕਿਸਾਨੀ ਸੰਘਰਸ਼ ਨੂੰ ਮੁਕੰਮਲ ਤੌਰ 'ਤੇ ਸਮਰਥਨ ਦੇਣਾ ਇਸਦਾ ਪ੍ਰਤੱਖ ਪ੍ਰਮਾਣ ਹੈ। ਦਿੱਲੀ ਵਿਖੇ ਆਪਣੀ ਹੋਂਦ ਲਈ ਸੰਘਰਸ਼ ਕਰ ਰਹੇ ਕਿਸਾਨਾਂ ਨਾਲ ਖੜ੍ਹਦਿਆਂ ਉਨ੍ਹਾਂ ਨੇ ਸ਼੍ਰੋਮਣੀ ਕਮੇਟੀ ਵੱਲੋਂ ਲੰਗਰ, ਮੈਡੀਕਲ ਸਹੂਲਤਾਂ, ਰਿਹਾਇਸ਼ ਲਈ ਟੈਂਟ ਤੇ ਬਿਸਤਰੇ, ਬੀਬੀਆਂ ਲਈ ਪਖਾਨੇ ਆਦਿ ਦੇ ਪ੍ਰਬੰਧ ਕਰਵਾਏ ਹਨ। ਇਸਦੇ ਨਾਲ ਹੀ ਕਿਸਾਨ ਸੰਘਰਸ਼ ਦੌਰਾਨ ਅਕਾਲ ਚਲਾਣਾ ਕਰ ਜਾਣ ਵਾਲੇ ਕਿਸਾਨਾਂ ਦੇ ਪਰਿਵਾਰਾਂ ਨਾਲ ਹਮਦਰਦੀ ਪ੍ਰਗਟ ਕਰਦਿਆਂ ਉਨ੍ਹਾਂ ਨੂੰ ਇੱਕ-ਇੱਕ ਲੱਖ ਰੁਪਏ ਦੀ ਵਿੱਤੀ ਸਹਾਇਤਾ ਦੇਣ ਦਾ ਫੈਸਲਾ ਵੀ ਕੀਤਾ ਹੈ।

ਬੀਬੀ ਜਗੀਰ ਕੌਰ ਦੀਆਂ ਪ੍ਰਬੰਧਕੀ ਤਰਜ਼ੀਹਾਂ ਗੁਰਦੁਆਰਾ ਪ੍ਰਬੰਧਾਂ ਅੰਦਰ ਪਾਰਦਰਸ਼ਤਾ ਯਕੀਨੀ ਬਣਾਉਣਾ, ਧਰਮ ਪ੍ਰਚਾਰ ਲਹਿਰ ਨੂੰ ਮੌਜੂਦਾ ਸੰਦਰਭ ਵਿਚ ਪ੍ਰਚੰਡ ਕਰਨਾ, ਮੁਲਾਜ਼ਮਾਂ ਨੂੰ ਆਪਣੀ ਜ਼ਿੰਮੇਵਾਰੀ ਪ੍ਰਤੀ ਜਵਾਬਦੇਹ ਬਣਾਉਣਾ, ਗੁਰਦੁਆਰਾ ਪ੍ਰਬੰਧਾਂ ਵਿਚ ਸੰਗਤੀ ਸੁਝਾਵਾਂ ਨੂੰ ਅਹਿਮੀਅਤ ਦੇਣਾ, ਸਮਾਜ ਭਲਾਈ ਦੇ ਕਾਰਜ ਅਤੇ ਪੰਥਕ ਏਕਤਾ ਨੂੰ ਮਜ਼ਬੂਤ ਕਰਨ ਲਈ ਕਾਰਜਸ਼ੀਲ ਰਹਿਣਾ ਹੈ। ਸ਼੍ਰੋਮਣੀ ਕਮੇਟੀ ਇਕ ਸੰਗਤੀ ਅਦਾਰਾ ਹੈ ਅਤੇ ਬੀਬੀ ਜਗੀਰ ਕੌਰ ਵੱਲੋਂ ਉਠਾਏ ਜਾ ਰਹੇ ਕਦਮ ਸੰਸਥਾ ਦੇ ਇਤਿਹਾਸ, ਰਵਾਇਤਾਂ ਅਤੇ ਇਸਦੀ ਕਾਰਜਸ਼ੈਲੀ ਦਾ ਸੁਮੇਲ ਸਿਰਜਣ ਵੱਲ ਸੇਧਿਤ ਹਨ। ■

# ਦਸਮ ਪਾਤਸ਼ਾਹ ਜੀ ਦੇ ਵੱਡੇ ਸਾਹਿਬਜ਼ਾਦਿਆਂ ਦੀ ਲਾਸਾਨੀ ਸ਼ਹਾਦਤ

*-ਬੀਬੀ ਜਗੀਰ ਕੌਰ**

ਸ਼ਹੀਦ ਆਪਣੇ ਅਕੀਦੇ, ਦੇਸ਼, ਕੌਮ ਅਤੇ ਧਰਮ ਲਈ ਜਿੰਦ-ਜਾਨ ਵਾਰ ਕੇ ਇਹ ਸਿੱਧ ਕਰਦਾ ਹੈ ਕਿ ਉਸ ਦਾ ਹੱਕ ਤੇ ਇਨਸਾਫ ਦੇ ਰਾਹ 'ਤੇ ਤੁਰਨ ਦਾ ਦਾਹਵਾ ਕੇਵਲ ਦਿਮਾਗੀ ਹੀ ਨਹੀਂ, ਬਲਕਿ ਦਿਲ ਤੋਂ ਹੈ ਅਤੇ ਉਸਨੂੰ ਜਾਨ ਨਾਲੋਂ ਈਮਾਨ ਵੱਧ ਪਿਆਰਾ ਹੈ। ਚਮਕੌਰ ਦੀ ਗੜ੍ਹੀ ਵਿਖੇ ਕਲਗੀਧਰ ਦਸਮੇਸ਼ ਪਿਤਾ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੇ ਵੱਡੇ ਸਾਹਿਬਜ਼ਾਦਿਆਂ ਦੀ ਸ਼ਹੀਦੀ ਦੀ ਵੀ ਕੁਝ ਅਜਿਹੀ ਹੀ ਅਲੌਕਿਕ ਗਾਥਾ ਹੈ। ਇਕ ਪਾਸੇ ੧੦ ਲੱਖ ਦੇ ਕਰੀਬ ਸ਼ਾਹੀ ਸੈਨਾ ਅਤੇ ਦੂਜੇ ਪਾਸੇ ਕੇਵਲ ੪੦ ਸਿੰਘ ਉਹ ਵੀ ਲੰਬਾ ਪੈਂਡਾ ਕਰਕੇ ਥੱਕੇ-ਟੁੱਟੇ ਅਤੇ ਕਈ ਦਿਨਾ ਦੇ ਭੁੱਖੇ ਤ੍ਰਿਹਾਏ। ਫਿਰ ਜਿਸ ਸੂਰਮਗਤੀ ਨਾਲ ਇਨ੍ਹਾਂ ਮਰਜੀਵੜੇ ਸਿੰਘਾਂ ਨੇ ਸ਼ਾਹੀ ਸੈਨਾ ਨਾਲ ਯੁੱਧ ਕੀਤਾ ਅਤੇ ਹੱਸ-ਹੱਸ ਕੇ ਸ਼ਹੀਦੀਆਂ ਪ੍ਰਾਪਤ ਕੀਤੀਆਂ, ਉਸਦਾ ਸੰਸਾਰ ਦੇ ਇਤਿਹਾਸ ਵਿਚ ਕੋਈ ਸਾਨੀ ਨਹੀਂ। ਕਲਗੀਧਰ ਪਿਤਾ ਜੀ ਔਰੰਗਜ਼ੇਬ ਨੂੰ ਫ਼ਾਰਸੀ ਵਿਚ ਲਿਖੇ ਫ਼ਤਹ ਦੇ ਪੱਤਰ 'ਜ਼ਫ਼ਰਨਾਮੇ' ਵਿਚ ਵਿਸਥਾਰ ਨਾਲ ਚਮਕੌਰ ਦੀ ਜੰਗ ਦਾ ਜ਼ਿਕਰ ਕਰਦੇ ਹਨ-

*ਗੁਰਸਨਹ ਚਿਹ ਕਾਰੇ ਕੁਨੱਦ ਚਿਹਲ ਨਰ॥*
*ਕਿ ਦਹ ਲੱਕ ਬਿਆਯਦਬਰੋ ਬੇਖ਼ਬਰ॥*

ਹਵੇਲੀ ਭਾਵੇਂ ਕੱਚੀ ਸੀ ਅਤੇ ਸਿੰਘਾਂ ਦੀ ਘੱਟ ਗਿਣਤੀ ਬਾਰੇ ਵੀ ਦੁਸ਼ਮਣ ਦਲਾਂ ਨੂੰ ਖ਼ਬਰ ਸੀ ਲੇਕਿਨ ਫਿਰ ਵੀ ਕੋਈ ਗੜ੍ਹੀ ਦੇ ਨਜ਼ਦੀਕ ਆਉਣ ਦੀ ਹਿੰਮਤ ਨਹੀਂ ਸੀ ਕਰ ਰਿਹਾ। ਨਾਹਰ ਖਾਂ ਨੇ ਮੌਕਾ ਵੇਖਕੇ ਪੌੜੀ ਲਗਾ ਹਵੇਲੀ ਤੇ ਚੜ੍ਹਨ ਦੀ ਵਿਉਂਤ ਬਣਾਈ। ਪਰੰਤੂ ਉਸਦਾ ਸਿਰ ਦੀਵਾਰ ਤੋਂ ਉੱਚਾ ਹੋਇਆ, ਗੁਰੂ ਜੀ ਨੇ ਤੀਰ ਨਾਲ ਉੱਥੇ ਹੀ ਢੇਰੀ ਕਰ ਦਿੱਤਾ। ਉਪਰੰਤ ਗਨੀ ਖਾਨ ਨਾਮੀ ਜਰਨੈਲ ਵੀ ਇਸੇ ਜਤਨ ਵਿਚ ਮਾਰਿਆ ਗਿਆ। ਸਾਥੀਆਂ ਨੂੰ ਅੱਖਾਂ ਸਾਹਵੇਂ ਮਰਦਾ ਵੇਖ ਕੇ ਖਵਾਜਾ ਮਰਦੂਦ ਅਲੀ ਦਾ ਹੌਸਲਾ ਪਸਤ ਹੋ ਗਿਆ ਅਤੇ ਉਹ ਗੜ੍ਹੀ ਦੀਆਂ ਕੰਧਾਂ ਨਾਲ ਲਗਦਾ ਹੋਇਆ ਭੱਜਣ ਵਿਚ ਕਾਮਯਾਬ ਹੋ ਗਿਆ। ਸਤਿਗੁਰੂ ਜੀ ਜ਼ਫ਼ਰਨਾਮੇ ਵਿਚ ਇਸ ਘਟਨਾ ਦਾ ਜ਼ਿਕਰ ਵੀ ਕਰਦੇ ਹਨ ਕਿ ਕਾਇਰ ਦੀਵਾਰ ਉਹਲੇ ਲੁਕਿਆ ਰਿਹਾ, ਜੇਕਰ ਸੂਰਮਿਆਂ ਵਾਂਗ ਸਾਹਮਣੇ ਆਉਂਦਾ ਤਾਂ ਮੈਂ ਇਕ ਤੀਰ ਉਸਨੂੰ ਵੀ ਬਖਸ਼ ਦਿੰਦਾ-

*ਕਿ ਆਂ ਖਵਾਜਾ ਮਰਦੂਦ ਸਾਯ: ਏ ਦੀਵਾਰ॥*
*ਨਿਆਮਦ ਬ-ਮੈਦਾਂ ਬ-ਮਰਦਾਨਾ ਵਾਰ॥*
*ਦਰੇਗ! ਅਗਰ ਰੂਇ ਓ ਦੀਦਮੇ॥*
*ਬ-ਯਕ ਤੀਰ ਲਾਚਾਰ ਬਖਸ਼ੀਦਮੇ॥*

ਗੁਰੂ ਜੀ ਨੇ ਜੰਗ ਦੀ ਵਿਉਂਤਬੰਦੀ ਕੀਤੀ ਅਤੇ ਸਿੰਘਾਂ ਦੇ ਜਥੇ ਦੁਸ਼ਮਣ ਨਾਲ ਦੋ ਹੱਥ ਕਰਨ ਲਈ ਗੜ੍ਹੀ ਤੋਂ ਬਾਹਰ ਭੇਜਣੇ ਸ਼ੁਰੂ ਕੀਤੇ। ਸਿੰਘਾਂ ਨੇ ਗੁਰੂ ਜੀ ਅਤੇ ਸਾਹਿਬਜ਼ਾਦਿਆਂ ਦੇ ਜੀਵਨ ਨੂੰ

---

**ਪ੍ਰਧਾਨ, ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ।*

ਅਨਮੋਲ ਜਾਣਦੇ ਹੋਏ, ਗੁਰੂ ਜੀ ਨੂੰ ਸਾਹਿਬਜ਼ਾਦਿਆਂ ਸਮੇਤ ਗੜ੍ਹੀ ਚੋਂ ਨਿਕਲ ਜਾਣ ਦੀ ਬੇਨਤੀ ਕੀਤੀ ਤਾਂ ਗੁਰੂ ਜੀ ਨੇ ਕਿਹਾ ਕਿ ਕਿਹੜੇ ਸਾਹਿਬਜ਼ਾਦਿਆਂ ਦੀ ਗੱਲ ਕਰਦੇ ਹੋ, ਤੁਸੀਂ ਸਾਰੇ ਹੀ ਮੇਰੇ ਸਾਹਿਬਜ਼ਾਦੇ ਹੋ। ਉਧਰ ਬਾਬਾ ਅਜੀਤ ਸਿੰਘ ਜੀ ਨੇ ਜੰਗ ਵਿਚ ਜਾਣ ਦੀ ਆਗਿਆ ਮੰਗ ਲਈ, ਜਿਸ ਨੂੰ ਸਤਿਗੁਰਾਂ ਨੇ ਹੱਸ ਕੇ ਕਬੂਲ ਕੀਤਾ। ਹਜ਼ੂਰ ਕਵੀ ਸੈਨਾਪਤਿ ਦੀ ਲਿਖਤ ਅਨੁਸਾਰ-

*ਬਿਨਉ ਕਰੀ ਕਰ ਜੋਰਿ ਕੈ ਖੁਸ਼ੀ ਕਰਉ ਕਰਤਾਰ।*
*ਕਰਉ ਬੀਰ ਸੰਗ੍ਰਾਮ ਮੈ ਦੇਖਉ ਆਪਿ ਨਿਹਾਰ। (ਗੁਰ ਸੋਭਾ)*

ਬਾਬਾ ਅਜੀਤ ਸਿੰਘ ਜੀ ਸਿੰਘਾਂ ਸਮੇਤ ਜੈਕਾਰੇ ਗਜਾਉਂਦੇ ਹੋਏ ਜੰਗ ਲਈ ਗੜ੍ਹੀ ਵਿਚੋਂ ਬਾਹਰ ਨਿਕਲੇ ਅਤੇ ਵੈਰੀ ਦਲ ਨੂੰ ਉਹ ਹੱਥ ਵਿਖਾਏ ਕਿ ਇਕ ਵੇਰ ਤਾਂ ਸਭ ਨੂੰ ਹੋਸ਼ ਭੁੱਲ ਗਏ। ਬਾਬਾ ਅਜੀਤ ਸਿੰਘ ਜੀ ਨੇ ਗਰਜਵੀਂ ਆਵਾਜ ਵਿਚ ਵੰਗਾਰ ਕੇ ਆਖਿਆ ਕਿ ਜਿਸਦੇ ਦਿਲ ਵਿਚ ਲੜਨ ਦੀ ਉਮੰਗ ਹੈ, ਉਹ ਸੂਰਮਾ ਅੱਗੇ ਆਵੇ-

*ਕਰੀ ਆਵਾਜ਼, ਅਬ ਆਓ ਅਰਮਾਨ ਜਿਹ, ਸਕਲ ਦਲ ਦੇਖ ਦਉਰੇ ਅਪਾਰੋ।*
*ਘੇਰ ਚਹੂੰ ਦਿਸ ਲਿਯੋ ਆਨਿ ਤੁਰਕਾਨ ਨੇ, ਕਰਯੋ ਸੰਗ੍ਰਾਮ ਅਜੀਤ ਸਿੰਘ ਭਾਰੋ।*
*(ਗੁਰ ਸੋਭਾ)*

ਸਾਹਿਬਜ਼ਾਦਾ ਬਾਬਾ ਅਜੀਤ ਸਿੰਘ ਜੀ ਨੇ ਸ਼ਸਤਰਾਂ ਦੇ ਅਜਿਹੇ ਵਾਰ ਕੀਤੇ ਕਿ ਸਭ ਅੱਲਾਹ-ਅੱਲਾਹ ਕਰਨ ਲੱਗੇ। ਲੇਕਿਨ ਟਿੱਡੀ ਦਲ ਵਾਂਗ ਆਏ ਤੁਰਕਾਂ ਨਾਲ ਗਿਣਤੀ ਦੇ ਸਿੰਘ ਕਦੋਂ ਤੀਕ ਟੱਕਰ ਲੈ ਸਕਦੇ ਸਨ, ਸੋ ਇਕ-ਇਕ ਕਰਕੇ ਸ਼ਹੀਦੀਆਂ ਪਾਉਂਦੇ ਗਏ। ਗੁਰੂ ਜੀ ਗੜ੍ਹੀ ਵਿਚੋਂ ਸਭ ਹਾਲ ਤੱਕ ਰਹੇ ਸਨ। ਸਾਹਿਬਜ਼ਾਦਾ ਬਾਬਾ ਅਜੀਤ ਸਿੰਘ ਵੀ ਦੁਸ਼ਮਣਾ ਨਾਲ ਜੂਝਦੇ ਹੋਏ ਸ਼ਹੀਦੀ ਜਾਮ ਪੀ ਗਏ ਤਾਂ ਆਪ ਜੀ ਨੇ ਗੱਜ ਕੇ ਜੈਕਾਰਾ ਗਜਾਇਆ ਅਤੇ ਪਰਮੇਸ਼ਰ ਦਾ ਸ਼ੁਕਰਾਨਾ ਕੀਤਾ। ਵੱਡੇ ਭਰਾ ਨੂੰ ਸ਼ਹੀਦ ਹੁੰਦੇ ਵੇਖ ਕੇ ਸਾਹਿਬਜ਼ਾਦਾ ਬਾਬਾ ਜੁਝਾਰ ਸਿੰਘ ਜੀ ਨੂੰ ਵੀ ਭਾਰੀ ਚਾਅ ਚੜ੍ਹਿਆ ਅਤੇ ਜੰਗ ਵਿਚ ਜਾਣ ਦੀ ਆਗਿਆ ਮੰਗੀ। ਜੋਗੀ ਅੱਲਾ ਯਾਰ ਖਾਂ ਦੇ ਸ਼ਬਦਾਂ ਵਿਚ-

*ਇਸ ਵਕਤ ਕਹਾ ਨੰਨ੍ਹੇ ਸੇ ਮਾਸੂਮ ਪਿਸਰ ਨੇ।*
*ਰੁਖ਼ਸਤ ਹਮੇਂ ਦਿਲਵਾਉ ਪਿਤਾ, ਜਾਏਂਗੇ ਮਰਨੇ।*
*ਭਾਈ ਸੇ ਬਿਛੜ ਕਰ ਹਮੇਂ ਜੀਨਾ ਨਹੀਂ ਆਤਾ।*
*ਸੋਨਾ ਨਹੀਂ, ਖਾਨਾ ਨਹੀਂ, ਪੀਨਾ ਨਹੀਂ ਭਾਤਾ।*

ਸਾਹਿਬਜ਼ਾਦਾ ਬਾਬਾ ਅਜੀਤ ਸਿੰਘ ਜੀ ਨੂੰ ਅਨੇਕਾਂ ਵੈਰੀਆਂ ਨੂੰ ਪਾਰ ਬੁਲਾਉਣ ਉਪਰੰਤ ਸ਼ਹੀਦੀ ਪ੍ਰਾਪਤ ਕਰਦੇ ਵੇਖ ਕੇ ਸਾਹਿਬਜ਼ਾਦਾ ਬਾਬਾ ਜੁਝਾਰ ਸਿੰਘ ਜੀ ਵੀ ਵਿਆਕੁਲ ਹੋ ਉਠੇ ਅਤੇ ਪਿਤਾ-ਗੁਰੂ ਜੀ ਪਾਸੋਂ ਜੰਗ ਵਿਚ ਜਾਣ ਦੀ ਆਗਿਆ ਮੰਗੀ। ਸਾਹਿਬਜ਼ਾਦਾ ਬਾਬਾ ਜੁਝਾਰ ਸਿੰਘ ਨੇ ਕਿਹਾ ਕਿ ਬੇਸ਼ੱਕ ਮੈਨੂੰ ਵੱਡੇ ਵੀਰ ਜਿਤਨਾ ਜੰਗ-ਯੁੱਧ ਕਰਨ ਦਾ ਗਿਆਨ ਨਹੀਂ ਹੈ, ਪਰੰਤੂ ਮਰਨਾ ਤਾਂ ਮੈਨੂੰ ਵੀ ਆਉਂਦਾ ਹੀ ਹੈ। ਅਲ੍ਹਾ ਯਾਰ ਖਾਂ ਜੋਗੀ ਨੇ ਇਸ ਸਮੇਂ ਦਾ ਜ਼ਿਕਰ ਇਸ ਤਰ੍ਹਾਂ ਕੀਤਾ ਹੈ:

*ਲੜਨਾ ਨਹੀਂ ਆਤਾ ਮੁਝੇ ਮਰਨਾ ਤੋ ਹੈ ਆਤਾ!*
*ਖ਼ੁਦ ਬੜ੍ਹ ਕੇ ਗਲਾ ਤੇਗ ਪਿ ਧਰਨਾ ਤੋ ਹੈ ਆਤਾ। (ਗੰਜਿ ਸ਼ਹੀਦਾਂ)*

ਸਤਿਗੁਰਾਂ ਨੇ ਛੋਟੇ ਸਾਹਿਬਜ਼ਾਦੇ ਨੂੰ ਵੀ ਆਪਣੇ ਹੱਥੀਂ ਤਿਆਰ ਕਰਕੇ ਜੰਗ ਵਿਚ ਜੂਝਣ ਲਈ ਤੋਰਿਆ ਅਤੇ ਫਿਰ ਬਾਬਾ ਅਜੀਤ ਸਿੰਘ ਵਾਂਗ ਹੀ ਰਣ ਖੇਤਰ ਵਿਚ ਦੁਸ਼ਮਣਾ ਦੇ ਆਹੂ ਲਾਹੁੰਦੇ ਅਤੇ ਪੁਰਜ਼ਾ-ਪੁਰਜ਼ਾ ਕੱਟ ਮਰਦੇ ਤੱਕਿਆ। ਸੰਸਾਰ ਦੇ ਇਤਿਹਾਸ ਵਿਚ ਅਜਿਹਾ ਪਹਿਲਾਂ ਕਦੇ ਨਹੀਂ ਸੀ ਹੋਇਆ ਕਿ ਕੋਈ ਪਿਤਾ ਆਪਣੇ ਹੱਥੀਂ ਜਵਾਨ-ਜਹਾਨ ਪੁੱਤਰਾਂ ਨੂੰ ਲੜਨ-ਮਰਨ ਲਈ ਜੰਗ ਦੇ ਮੈਦਾਨ

ਵਿਚ ਘੱਲ ਰਿਹਾ ਹੋਵੇ ਅਤੇ ਫਿਰ ਉਨ੍ਹਾਂ ਨੂੰ ਸ਼ਹੀਦ ਹੁੰਦਾ ਤੱਕ ਕੇ ਖੁਸ਼ੀ ਦੇ ਜੈਕਾਰੇ ਗਜਾ ਰਿਹਾ ਹੋਵੇ। ਅਜਿਹਾ ਮਹਾਨ ਜ਼ਿਗਰਾ ਸਾਹਿਬ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦਾ ਹੀ ਸੀ, ਜਿਨ੍ਹਾਂ ਨੇ ਧਰਮ ਦੀ ਰਾਖੀ ਲਈ ਆਪਣਾ ਸਰਬੰਸ ਹੀ ਲੇਖੇ ਲਾ ਦਿੱਤਾ। ਸਾਹਿਬਜ਼ਾਦਾ ਬਾਬਾ ਜੁਝਾਰ ਸਿੰਘ ਵੀ ਜੰਗ ਦੇ ਮੈਦਾਨ ਵਿਚ ਲੜਦਿਆਂ ਸ਼ਹਾਦਤ ਪ੍ਰਾਪਤ ਕਰ ਗਿਆ। ਚਮਕੌਰ ਸਾਹਿਬ ਵਿਖੇ ਗੁਰੂ ਸਾਹਿਬ ਦੇ ਦੋਨੋਂ ਵੱਡੇ ਸਾਹਿਬਜ਼ਾਦੇ, ਪੰਜ ਪਿਆਰਿਆਂ ਵਿਚੋਂ ਤਿੰਨ ਪਿਆਰਿਆਂ ਸਮੇਤ ਸਿੰਘ ਜਿਸ ਸੂਰਬੀਰਤਾ ਤੇ ਬਹਾਦਰੀ ਨਾਲ ਲੜੇ ਅਤੇ ਸ਼ਹਾਦਤ ਪ੍ਰਾਪਤ ਕੀਤੀ, ਇਤਿਹਾਸ ਵਿਚ ਇਸ ਦਾ ਵਿਲੱਖਣ ਸਥਾਨ ਹੈ।

ਦਸਮੇਸ਼ ਪਿਤਾ ਜੀ ਜਿਨ੍ਹਾਂ ਨੂੰ ਭਲੀ ਪ੍ਰਕਾਰ ਗਿਆਤ ਸੀ ਕਿ ਭਖੇ ਹੋਏ ਰਣ-ਖੇਤਰ ਵਿਚ ਪੁੱਤਰਾਂ ਨੂੰ ਸ਼ਹੀਦੀ ਜਾਮ ਪੀਣਾ ਹੀ ਪੈਣਾ ਹੈ, ਪਰੰਤੂ ਫਿਰ ਵੀ ਬੜੇ ਉਤਸ਼ਾਹ ਨਾਲ ਆਪ ਤਿਆਰ ਕਰਕੇ ਤੋਰ ਰਹੇ ਹਨ-

*ਲੈਜਾਓ, ਸਿਧਾਰੋ! ਤੁਮ੍ਹੇਂ ਕਰਤਾਰ ਕੋ ਸੌਂਪਾ।*
*ਮਰ ਜਾਓ ਯਾ ਮਾਰੋ, ਤੁਮ੍ਹੇਂ ਕਰਤਾਰ ਕੋ ਸੌਂਪਾ। (ਗੰਜਿ ਸ਼ਹੀਦਾਂ)*

ਅੰਮ੍ਰਿਤ ਕੇ ਦਾਤੇ, ਸਰਬੰਸ ਦਾਨੀ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਜੋ ਕੁਰਬਾਨੀ ਚਮਕੌਰ ਸਾਹਿਬ ਵਿਖੇ ਕੀਤੀ, ਉਹ ਅਦੁੱਤੀ ਤੇ ਲਾਸਾਨੀ ਹੈ। ਇਸੇ ਲਈ ਚਮਕੌਰ ਦੀ ਚਮਕ-ਦਮਕ ਸਾਰੇ ਜੱਗ ਤੋਂ ਨਿਰਾਲੀ ਹੈ। ਅੱਲਾ ਯਾਰ ਖਾਂ 'ਜੋਗੀ' ਚਮਕੌਰ ਦੀ ਪਾਵਨ ਧਰਤੀ ਤੋਂ ਕੁਰਬਾਨ ਜਾਂਦਾ ਹੋਇਆ ਬੁਲੰਦ ਆਵਾਜ ਵਿਚ ਆਖ ਰਿਹਾ ਹੈ-

*ਬੱਸ ਏਕ ਹਿੰਦ ਮੇਂ ਤੀਰਥ ਹੈ, ਯਾਤਰਾ ਕੇ ਲੀਏ।*
*ਕਟਾਏ ਬਾਪ ਨੇ ਬੱਚੇ ਜਹਾਂ ਖ਼ੁਦਾ ਕੇ ਲੀਏ। (ਗੰਜਿ ਸ਼ਹੀਦਾਂ)*

ਦਸਮ ਪਾਤਸ਼ਾਹ ਜੀ ਦੇ ਸਾਹਿਬਜ਼ਾਦਿਆਂ ਦੀ ਲਾਸਾਨੀ ਸ਼ਹਾਦਤ ਸਾਡੇ ਲਈ ਪ੍ਰੇਰਨਾ ਦਾ ਸੋਮਾ ਹੈ। ਇਸ ਤੋਂ ਸੇਧ ਪ੍ਰਾਪਤ ਕਰਕੇ ਸਿੱਖੀ ਦੀ ਚੜ੍ਹਦੀ ਕਲਾ ਲਈ ਤੱਤਪਰ ਰਹਿਣਾ ਹਰ ਸਿੱਖ ਦਾ ਫਰਜ਼ ਹੈ। ਸੋ ਆਓ, ਸਾਹਿਬਜ਼ਾਦਿਆਂ ਦੀ ਲਾਸਾਨੀ ਕੁਰਬਾਨੀ ਤੋਂ ਪ੍ਰੇਰਣਾ ਲੈ ਕੇ ਹੱਕ, ਸੱਚ ਤੇ ਧਰਮ ਲਈ ਤਨ, ਮਨ, ਧਨ ਵਾਰ ਦੇਣ ਦਾ ਸੰਕਲਪ ਲਈਏ ਅਤੇ ਚਮਕੌਰ ਸਾਹਿਬ ਦੀ ਪਾਵਨ ਚਰਨ ਧੂੜੀ ਆਪਣੇ ਮੱਥੇ ਤੇ ਲਗਾ ਕੇ ਆਪਣੀ ਜੀਵਨ ਯਾਤਰਾ ਨੂੰ ਸਫਲ ਬਣਾਈਏ। ■

## ਗੁਰਪੁਰਬਾਂ ਸਮੇਂ ਸਜਾਏ ਜਾਂਦੇ ਜਲੌ

ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਅਕਾਲ ਤਖ਼ਤ ਸਾਹਿਬ ਅਤੇ ਗੁਰਦੁਆਰਾ ਬਾਬਾ ਅਟੱਲ ਰਾਏ ਸਾਹਿਬ ਵਿਖੇ ਹੇਠ ਲਿਖੇ ਗੁਰਪੁਰਬਾਂ 'ਤੇ ਜਲੌ ਸਜਾਏ ਜਾਂਦੇ ਹਨ, ਦੀਪਮਾਲਾ ਤੇ ਆਤਿਸ਼ਬਾਜ਼ੀ ਕੀਤੀ ਜਾਂਦੀ ਹੈ:

* ਪ੍ਰਕਾਸ਼ ਗੁਰਪੁਰਬ ਸ੍ਰੀ ਗੁਰੂ ਨਾਨਕ ਦੇਵ ਜੀ
* ਪ੍ਰਕਾਸ਼ ਗੁਰਪੁਰਬ ਸ੍ਰੀ ਗੁਰੂ ਰਾਮਦਾਸ ਜੀ
* ਗੁਰਗੱਦੀ ਦਿਵਸ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ
* ਪ੍ਰਕਾਸ਼ ਗੁਰਪੁਰਬ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ
* ਪ੍ਰਕਾਸ਼ ਗੁਰਪੁਰਬ ਸ੍ਰੀ ਗੁਰੂ ਗੋਬਿੰਦ ਸਿੰਘ ਜੀ
* ਪਹਿਲਾ ਪ੍ਰਕਾਸ਼ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ

# ਛੋਟੀਆਂ ਜਿੰਦਾਂ ਵੱਡਾ ਸਾਕਾ

*-ਬੀਬੀ ਜਗੀਰ ਕੌਰ**

ਸਿੱਖ ਇਤਿਹਾਸ ਸੇਵਾ ਤੇ ਸਿਮਰਨ ਦੇ ਨਾਲ-ਨਾਲ ਕੁਰਬਾਨੀਆਂ ਤੇ ਸ਼ਹੀਦੀਆਂ ਦਾ ਇਤਿਹਾਸ ਵੀ ਹੈ, ਜਿਸ ਦੀ ਸਿਰਜਣਾ ਹਿਤ ਦੋ ਗੁਰੂ ਸਾਹਿਬਾਨ ਤੋਂ ਇਲਾਵਾ ਅਣਗਿਣਤ ਧਰਮੀ ਯੋਧਿਆਂ, ਸਿੰਘਾਂ, ਸਿੰਘਣੀਆਂ ਅਤੇ ਬੱਚਿਆਂ ਦਾ ਪਵਿੱਤਰ ਲਹੂ ਡੁੱਲ੍ਹਿਆ ਹੈ। ਅੰਗਰੇਜ਼ ਇਤਿਹਾਸਕਾਰ ਐਮ.ਏ. ਮੈਕਾਲਿਫ ਅਨੁਸਾਰ ਪੰਜਾਬ ਵਿਚ ਸ਼ਹੀਦਾਂ ਦਾ ਇਤਨਾ ਖ਼ੂਨ ਡੁੱਲ੍ਹਿਆ ਹੈ ਕਿ ਅੱਜ ਵੀ ਕਿਸੇ ਪੁਰਾਤਨ ਥੇਹ ਦਾ ਇੱਟ-ਪੱਥਰ ਪੁੱਟੀਏ ਤਾਂ ਹੇਠੋਂ ਧਰਤੀ ਸੁਰਖ ਨਿਕਲਦੀ ਹੈ।

ਗੌਰਵਮਈ ਸਿੱਖ ਇਤਿਹਾਸ ਵਿਚ ਦਸਵੇਂ ਪਾਤਸ਼ਾਹ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੇ ਛੋਟੇ ਸਾਹਿਬਜ਼ਾਦਿਆਂ ਦਾ ਵਿਸ਼ੇਸ਼ ਸਥਾਨ ਹੈ। ਜਿਸ ਸਮੇਂ ਕਲਗੀਧਰ ਪਿਤਾ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੇ ਛੋਟੇ ਸਾਹਿਬਜ਼ਾਦਿਆਂ ਬਾਬਾ ਜ਼ੋਰਾਵਰ ਸਿੰਘ ਤੇ ਬਾਬਾ ਫਤਹਿ ਸਿੰਘ ਜੀ ਨੂੰ ਸੂਬਾ ਸਰਹਿੰਦ ਦੇ ਹੁਕਮ ਨਾਲ ਜਿੰਦਾ ਨੀਹਾਂ ਵਿਚ ਖੜ੍ਹਾ ਕਰਕੇ ਸ਼ਹੀਦ ਕੀਤਾ ਗਿਆ ਤਾਂ ਸਾਹਿਬਜ਼ਾਦਿਆਂ ਦੀਆਂ ਉਮਰਾਂ ਕ੍ਰਮਵਾਰ ੮ ਤੇ ੫ ਸਾਲ ਸਨ, ਲੇਕਿਨ ਉਨ੍ਹਾਂ ਦੇ ਕਾਰਨਾਮੇ ਵੱਡਿਆਂ-ਵੱਡਿਆਂ ਨੂੰ ਮਾਤ ਪਾਉਂਦੇ ਹਨ। ਜਿਸ ਦਲੇਰੀ, ਸਿਦਕਦਿਲੀ ਅਤੇ ਜਿੰਦਾਦਿਲੀ ਨਾਲ ਸਾਹਿਬਜ਼ਾਦਿਆਂ ਨੇ ਨਵਾਬ ਦੀ ਕਚਹਿਰੀ ਵਿਚ ਸੂਬੇ ਦੇ ਸਵਾਲਾਂ ਦਾ ਉੱਤਰ ਦਿੱਤਾ, ਉਸ ਵੱਲੋਂ ਧਰਮ ਛੱਡਣ ਖਾਤਰ ਦਿੱਤੇ ਜਾ ਰਹੇ ਲਾਲਚਾਂ ਨੂੰ ਠੁਕਰਾਇਆ ਅਤੇ ਮੌਤ ਲਾੜੀ ਨੂੰ ਪਰਨਾਉਣਾ ਕਬੂਲ ਕੀਤਾ, ਉਸ ਦੀ ਮਿਸਾਲ ਦੁਨੀਆਂ ਦੇ ਇਤਿਹਾਸ ਵਿਚ ਕਿਧਰੇ ਵੀ ਨਹੀਂ ਮਿਲਦੀ। ਇਸੇ ਲਈ ਗੁਰੂ ਸਾਹਿਬ ਦੇ ਲਾਲਾਂ ਦੀ ਇਸ ਕੁਰਬਾਨੀ ਨੂੰ ਸਿੱਖ ਅਤੇ ਗੈਰਸਿੱਖ ਇਤਿਹਾਸਕਾਰਾਂ ਨੇ ਅਨੂਠੀ, ਅਦੁੱਤੀ ਤੇ ਲਾਸਾਨੀ ਕਿਹਾ ਹੈ।

ਦਸੰਬਰ ੧੭੦੪ ਦੇ ਉਹ ਬੜੇ ਕਹਿਰ ਭਰੇ ਦਿਨ ਸਨ ਜਦੋਂ ਕਲਗੀਧਰ ਪਿਤਾ ਜੀ ਨੇ ਬਾਦਸ਼ਾਹ ਔਰੰਗਜ਼ੇਬ ਵੱਲੋਂ ਭੇਜੇ ਨੁਮਾਇੰਦਿਆਂ ਦੀਆਂ ਧਰਮ ਗ੍ਰੰਥਾਂ ਦੀਆਂ ਕਸਮਾਂ ਉਤੇ ਇਤਬਾਰ ਕਰਕੇ ਪਰਿਵਾਰ ਅਤੇ ਸਿੰਘਾਂ ਸਮੇਤ ਅਨੰਦਪੁਰ ਸਾਹਿਬ ਛੱਡਿਆ, ਸਖਤ ਸਰਦੀ ਦੇ ਮੌਸਮ ਅਤੇ ਕਕਰੀਲੀਆਂ ਰਾਤਾਂ ਵਿਚ ਲੰਬੇ ਪੰਧ ਕੀਤੇ, ਸਰਸਾ ਨਦੀ ਦੇ ਕੰਢੇ ਮੁਲਖੱਈਏ ਨਾਲ ਹੋਈ ਮੁੱਠ ਭੇੜ ਅਤੇ ਸ਼ੂਕਦੀ ਹੋਈ ਨਦੀ ਨੂੰ ਪਾਰ ਕਰਨ ਸਮੇਂ ਸਾਰਾ ਪਰਿਵਾਰ ਹੀ ਖੇਰੂੰ-ਖੇਰੂੰ ਹੋ ਗਿਆ। ਗੁਰੂ ਜੀ ਵੱਡੇ ਦੋ ਸਾਹਿਬਜ਼ਾਦੇ, ਪੰਜ ਪਿਆਰਿਆਂ ਅਤੇ ਗਿਣਤੀ ਦੇ ਸਿੰਘਾਂ ਸਮੇਤ ਚਮਕੌਰ ਵੱਲ ਰਵਾਨਾ ਹੋ ਗਏ ਜਦੋਂ ਕਿ ਮਾਤਾ ਗੁਜਰੀ ਜੀ ਤੇ ਦੋਵੇਂ ਛੋਟੇ ਸਾਹਿਬਜ਼ਾਦੇ ਨਿਖੜ ਗਏ, ਜਿਨ੍ਹਾਂ ਨੂੰ ਗੰਗੂ ਰਸੋਈਆ ਆਪਣੇ ਪਿੰਡ ਸਹੇੜੀ (ਖੇੜੀ) ਲੈ ਗਿਆ। ਮਾਤਾ ਜੀ ਤੇ ਸਾਹਿਬਜ਼ਾਦੇ ਥੱਕੇ ਹੋਏ ਹੋਣ ਕਾਰਨ ਜਲਦੀ ਹੀ ਸੌਂ ਗਏ, ਉਧਰ ਗੰਗੂ ਦੀ ਬੁੱਧੀ ਮਾਤਾ ਜੀ ਪਾਸ ਕੁਝ ਧਨ-ਦੌਲਤ ਹੋਣ ਕਾਰਨ ਭ੍ਰਿਸ਼ਟ ਹੋ ਗਈ। ਮੌਕਾ ਵੇਖ ਕੇ ਉਸਨੇ ਮੋਹਰਾਂ ਦੀ ਥੈਲੀ ਖਿਸਕਾ ਲਈ ਅਤੇ ਮਾਤਾ ਜੀ ਵੱਲੋਂ ਪੁੱਛਣ ਉਤੇ ਸਾਫ ਮੁੱਕਰ ਗਿਆ। ਏਨਾ ਹੀ ਨਹੀਂ ਬਲਕਿ ਜ਼ੋਰ-ਜ਼ੋਰ ਦੀ ਰੌਲਾ ਪਾ ਕੇ ਸੱਚਾ ਹੋਣ ਦਾ ਨਾਟਕ ਕਰਨ ਲੱਗਾ-

*ਬਕਤਾ ਥਾ ਜ਼ੋਰ ਜ਼ੋਰ ਸੇ ਦੇਖੋ .ਗਜ਼ਬ ਹੈ ਕਯਾ।*
*ਤੁਮ ਕੋ ਪਨਾਹ ਦੇਨੇ ਕੀ ਕਯਾ ਥੀ ਯਹੀ ਜਜ਼ਾ।*

---

*ਪ੍ਰਧਾਨ, ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ।

*ਫ਼ਿਰਤੇ ਹੋ ਜਾਂ ਛੁਪਾਏ ਹੁਏ ਖ਼ੁਦ ਨਵਾਬ ਸੇ।*
*ਕਹਤੇ ਹੋ ਮੁਝ ਕੋ ਚੋਰ ਯਿਹ ਫਿਰ ਕਿਸ ਹਿਸਾਬ ਸੇ। (ਸ਼ਹੀਦਾਨਿ-ਵਫ਼ਾ)*

ਗੰਗੂ ਨੇ ਇਥੇ ਹੀ ਬੱਸ ਨਹੀਂ ਕੀਤੀ, ਬਲਕਿ ਮੁਰਿੰਡੇ ਪੁੱਜ ਕੇ ਥਾਣੇਦਾਰ ਨੂੰ ਸਾਰੀ ਖਬਰ ਕਰ ਦਿੱਤੀ ਕਿ ਮੇਰੇ ਪਾਸ ਗੁਰੂ ਦਸਮੇਸ਼ ਜੀ ਦੇ ਦੋ ਸਾਹਿਬਜ਼ਾਦੇ ਆਪਣੀ ਦਾਦੀ ਨਾਲ ਠਹਿਰੇ ਹੋਏ ਹਨ, ਆਪ ਇਨ੍ਹਾਂ ਨੂੰ ਗ੍ਰਿਫਤਾਰ ਕਰਕੇ ਸਰਕਾਰੀ ਇਨਾਮ-ਸਨਮਾਨ ਪ੍ਰਾਪਤ ਕਰੋ ਅਤੇ ਮੈਨੂੰ ਵੀ ਕੁਝ ਹਿੱਸਾ ਦਿਉ। ਇੰਝ, ਗੰਗੂ ਦੀ ਨਮਕਹਰਾਮੀ ਕਰਕੇ ਸਾਹਿਬਜ਼ਾਦਿਆਂ ਤੇ ਮਾਤਾ ਜੀ ਨੂੰ ਸੂਬਾ ਸਰਹਿੰਦ ਪਾਸ ਪਹੁੰਚਾਇਆ ਗਿਆ ਅਤੇ ਠੰਡੇ ਬੁਰਜ ਵਿਚ ਕੈਦ ਕਰ ਦਿੱਤਾ ਗਿਆ।

ਅਜਿਹੇ ਗਰਦਿਸ਼ ਦੇ ਸਮੇਂ ਜੇਕਰ ਕਿਸੇ ਨੇ ਮਾਤਾ ਜੀ ਅਤੇ ਲਾਲਾਂ ਦੀ ਸੇਵਾ ਕੀਤੀ ਤਾਂ ਉਹ ਸੀ ਨਵਾਬ ਸਰਹਿੰਦ ਦੇ ਰਸੋਈਖਾਨੇ ਦਾ ਮਾਮੂਲੀ ਕਰਿੰਦਾ ਬਾਬਾ ਮੋਤੀ ਰਾਮ ਮਹਿਰਾ, ਜਿਸ ਨੇ ਪਹਿਰੇਦਾਰਾਂ ਨੂੰ ਚੰਗੀ ਰਿਸ਼ਵਤ ਦੇ ਕੇ ਗੁਰੂ ਪਰਿਵਾਰ ਦੀ ਦੁੱਧ ਛਕਾ ਕੇ ਸੇਵਾ ਕੀਤੀ, ਜਿਸ ਦੇ ਫਲਸਰੂਪ ਇਸਦੇ ਸਾਰੇ ਪਰਿਵਾਰ ਨੂੰ ਬਾਅਦ ਵਿਚ ਨਵਾਬ ਨੇ ਕੋਹਲੂ ਵਿਚ ਪਿੜਵਾ ਕੇ ਸ਼ਹੀਦ ਕਰ ਦਿੱਤਾ।

ਸਾਹਿਬਜ਼ਾਦਿਆਂ ਨੂੰ ਨਵਾਬ ਵਜ਼ੀਰ ਖਾਨ ਨੇ ਕਚਹਿਰੀ ਵਿਚ ਸੱਦਿਆ ਤਾਂ ਦਾਦੀ ਨੇ ਬੜੇ ਪਿਆਰ ਨਾਲ ਲਾਡਲਿਆਂ ਨੂੰ ਵਿਦਾ ਕੀਤਾ। ਆਪ ਨੂੰ ਇਹ ਅਨੁਭਵ ਹੋ ਰਿਹਾ ਸੀ ਕਿ ਹੁਣ ਇਹ ਲਾਲ ਮੁਸ਼ਕਿਲ ਹੀ ਕਚਹਿਰੀ ਤੋਂ ਵਾਪਸ ਆਉਣਗੇ-

*ਬੇਟੇ ਸੇ ਪਹਲੇ ਬਿਛੜੀ ਥੀ ਤੁਮ ਭੀ ਬਿਛੜ ਚਲੇ।*
*ਬਿਗੜੇ ਹੁਏ ਨਸੀਬ, ਜ਼ਿਯਾਦ ਬਿਗੜ ਚਲੇ।*
*ਬੇਰਹਮ ਦੁਸ਼ਮਨੋਂ ਕੇ ਤੁਮ ਹਾਥੋਂ ਮੇਂ ਪੜ ਚਲੇ।*
*ਜ਼ੰਜੀਰਿ-ਗ਼ਮ ਮੇਂ ਮੁਝ ਕੋ, ਯਹਾਂ ਪਰ ਜਕੜ ਚਲੇ।*
*ਬਿਹਤਰ ਥਾ ਤੁਮ ਸੇ ਪਹਲੇ, ਮੈਂ ਦੇਤੀ ਪਰਾਨ ਕੇ।*
*ਦੁੱਖ ਸੇ ਤੁਮ੍ਹਾਰੇ ਦੁਖ ਹੈ ਸਿਵਾ ਮੇਰੀ ਜਾਨ ਕੇ। (ਸ਼ਹੀਦਾਨਿ-ਵਫ਼ਾ)*

ਜੋਗੀ ਅੱਲਾ ਯਾਰ ਖਾਂ ਨੇ ਸਾਕਾ ਸਰਹਿੰਦ ਦੀ ਅਦੁੱਤੀ ਦਾਸਤਾਨ ਨੂੰ 'ਸ਼ਹੀਦਾਨਿ ਵਫ਼ਾ' ਨਾਮਕ ਕਵਿਤਾ ਵਿਚ ਬਹੁਤ ਹੀ ਭਾਵਪੂਰਕ ਸ਼ਬਦਾਂ ਵਿਚ ਬਿਆਨ ਕੀਤਾ ਹੈ। ਆਪ ਲਿਖਦੇ ਹਨ ਕਿ ਦਾਦੀ ਨੇ ਪੋਤਿਆਂ ਨੂੰ ਕਚਹਿਰੀ ਭੇਜਣ ਤੋਂ ਪਹਿਲਾਂ ਬਹੁਤ ਹੀ ਲਾਡ ਪਿਆਰ ਕੀਤਾ ਅਤੇ ਤੀਰ-ਕਮਾਨ ਤੇ ਤੇਗਾਂ ਸਜਾਈਆਂ। ਜੋਗੀ ਜੀ ਦੇ ਸ਼ਬਦਾਂ ਵਿਚ ਮਾਤਾ ਗੁਜਰੀ ਜੀ ਨੇ ਕਿਹਾ-

*"ਜਾਨੇ ਸੇ ਪਹਿਲੇ ਆਓ, ਗਲੇ ਸੇ ਲਗਾ ਤੋ ਲੂੰ।*
*ਕੇਸੋਂ ਕੋ ਕੰਘੀ ਕਰ ਦੂੰ, ਜ਼ਰਾ ਮੂੰਹ ਧੁਲਾ ਤੋਂ ਲੂੰ।*
*ਪਿਆਰੇ ਸਿਰੋਂ ਪੇ ਨੰਨ੍ਹੀਂ ਸੀ, ਕਲਗੀ ਸਜਾ ਤੋ ਲੂੰ।*
*ਮਰਨੇ ਸੇ ਪਹਿਲੇ ਤੁਮ ਕੋ ਮੈਂ ਦੂਲ੍ਹਾ ਬਨਾ ਤੋ ਲੂੰ।" (ਸ਼ਹੀਦਾਨਿ-ਵਫ਼ਾ)*

ਗੁਰੂ ਕੇ ਦੁਲਾਰੇ ਨਵਾਬ ਦੀ ਕਚਹਿਰੀ ਵਿਚ ਪੁੱਜੇ ਤਾਂ ਇਨ੍ਹਾਂ ਦਾ ਜਾਹੋ-ਜਲਾਲ ਤਕ ਕੇ ਸਭ ਦੀਆਂ ਅੱਖਾਂ ਚੁੰਧਿਆ ਗਈਆਂ। ਸਾਹਿਬਜ਼ਾਦਾ ਬਾਬਾ ਜ਼ੋਰਾਵਰ ਸਿੰਘ ਤੇ ਬਾਬਾ ਫਤਹਿ ਸਿੰਘ ਜੀ ਨੂੰ ਇਸਲਾਮ ਕਬੂਲਣ ਲਈ ਭਾਰੀ ਲੋਭ-ਲਾਲਚ ਦਿੱਤੇ ਗਏ ਅਤੇ ਇਨਕਾਰ ਦੀ ਸੂਰਤ ਵਿਚ ਮੌਤ ਦਾ ਡਰਾਵਾ ਵੀ ਦਿੱਤਾ ਗਿਆ, ਲੇਕਿਨ ਗੁਰੂ ਕੇ ਲਾਲ ਆਪਣੇ ਧਰਮ ਉੱਤੇ ਅਡੋਲ ਰਹੇ। ਇਸ ਸਮੇਂ ਮਲੇਰਕੋਟਲੇ ਦੇ ਨਵਾਬ ਸ਼ੇਰ ਮੁਹੰਮਦ ਨੇ ਹਾਅ ਦਾ ਨਾਅਰਾ ਮਾਰਦੇ ਹੋਏ ਨਵਾਬ ਵਜ਼ੀਰ ਖਾਨ ਨੂੰ ਕਿਹਾ ਕਿ ਬੇਦੋਸ਼ੇ ਤੇ ਮਾਸੂਮ ਬਾਲਾਂ ਨੂੰ ਕਿਉਂ ਮਾਰਦਾ ਹੈਂ? ਇਨ੍ਹਾਂ ਦੇ ਪਿਤਾ ਨਾਲ ਤੇਰੀ ਦੁਸ਼ਮਣੀ ਹੈ ਤਾਂ ਉਨ੍ਹਾਂ ਤੋਂ ਬੇਸ਼ੱਕ ਬਦਲਾ ਲੈ ਲਵੀਂ। ਲੇਕਿਨ ਉਸਦੀ ਕੋਈ ਪੇਸ਼ ਨਾ ਗਈ, ਬਲਕਿ ਨਵਾਬ ਦਾ ਦੀਵਾਨ ਸੁੱਚਾ ਨੰਦ ਇਹ

ਆਖ ਕੇ ਭੜਕਾਉਂਦਾ ਰਿਹਾ ਕਿ ਇਹ ਸਪੋਲੀਏ ਹਨ, ਇਨ੍ਹਾਂ ਨੂੰ ਮਾਰ ਦੇਣਾ ਹੀ ਜਾਇਜ਼ ਹੈ, ਵਰਨਾ ਕੱਲ੍ਹ ਨੂੰ ਵੱਡੇ ਹੋ ਕੇ ਤੇਰੇ ਲਈ ਅਤੇ ਹਕੂਮਤ ਲਈ ਭਾਰੀ ਖਤਰਾ ਬਣ ਸਕਦੇ ਹਨ।

ਕਾਜ਼ੀ ਨੇ ਸਾਹਿਬਜ਼ਾਦਿਆਂ ਨੂੰ ਨੀਹਾਂ ਵਿਚ ਜਿੰਦਾ ਚਿਣੇ ਜਾਣ ਦਾ ਫਤਵਾ ਸੁਣਾਇਆ ਤਾਂ ਇਨ੍ਹਾਂ ਨੇ ਖੁਸ਼ੀ ਵਿਚ ਜੈਕਾਰੇ ਗਜਾਏ। ਸਾਹਿਬਜ਼ਾਦਿਆਂ ਨੂੰ ਨੀਹਾਂ ਵਿਚ ਖੜ੍ਹਾ ਕੇ ਦੀਵਾਰ ਉਸਾਰਨੀ ਸ਼ੁਰੂ ਕੀਤੀ ਤਾਂ ਇੱਕ ਵੇਰੀ ਫੇਰ ਨਵਾਬ ਨੇ ਸਮਝਾਉਣ ਦੀ ਕੋਸ਼ਿਸ਼ ਕੀਤੀ, ਲੇਕਿਨ ਸਫਲਤਾ ਨਾ ਮਿਲੀ ਅਤੇ ਗੁਰੂ ਕੇ ਲਾਲ ਧਰਮ ਦੀ ਖਾਤਰ ਜਾਨਾਂ ਵਾਰ ਕੇ ਦਾਦਾ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਦੇ ਚਰਨਾਂ ਵਿਚ ਜਾ ਬਿਰਾਜੇ। ਪੰਜਾਬੀ ਦੇ ਇੱਕ ਸ਼ਾਇਰ ਨੇ ਬਹੁਤ ਸੁੰਦਰ ਲਿਖਿਆ ਹੈ–

*ਜੋਰਾਵਰ ਜੋਰਾਵਰੀ ਦੱਸੀ ਨਿਆਰੀ ਜੱਗ ਤੋਂ।*
*ਫਤਹਿ ਸਿੰਘ ਪਾਈ ਫਤਹ ਸੋਨਾ ਜਿਉਂ ਦਮਕੇ ਅੱਗ 'ਚੋਂ।*
*ਚਿਣੇ ਗਏ ਦੀਵਾਰ ਵਿਚ, ਇੰਜ ਕੌਮ ਦੇ ਦੋ ਨੌਨਿਹਾਲ।*
*ਛੋਟੀਆਂ ਉਮਰਾਂ ਨੇ ਭਾਵੇਂ ਹੌਂਸਲੇ ਪਰ ਬੇਮਿਸਾਲ।*
*ਜਦੋਂ ਤੱਕ ਸੂਰਜ ਤੇ ਚੰਨ, ਅਰਸ਼ਾਂ 'ਚ ਚੜ੍ਹਦੇ ਰਹਿਣਗੇ।*
*ਪੱਤਰੇ ਇਤਿਹਾਸ ਦੇ, ਗਾਥਾ ਇਹ ਕਰਦੇ ਰਹਿਣਗੇ।*
*ਸੰਸਾਰ ਗਾਂਦਾ ਰਹੇਗਾ, 'ਅਰਸ਼ੀ' ਲਾਲਾਂ ਦੀਆਂ ਘੋੜੀਆਂ।*
*ਬੇੜੀਆਂ ਜ਼ੁਲਮਤ ਦੀਆਂ, ਜਿਨ੍ਹਾਂ ਨੇ ਹੈ ਸਨ ਤੋੜੀਆਂ।*

ਇਸ ਮਹਾਨ ਅਦੁੱਤੀ ਕੁਰਬਾਨੀ ਨੂੰ ਯਾਦ ਕਰਦਿਆਂ ਆਓ! ਪ੍ਰਣ ਕਰੀਏ ਕਿ ਦਸਮ ਪਾਤਸ਼ਾਹ ਦੇ ਸਾਹਿਬਜ਼ਾਦਿਆਂ ਦੇ ਜੀਵਨ ਤੋਂ ਸਿੱਖਿਆ ਪ੍ਰਾਪਤ ਕਰ, ਸਮਾਜ ਦਾ ਐਸਾ ਮਾਹੌਲ ਸਿਰਜੀਏ, ਜਿਸ ਨਾਲ ਸਾਡੀ ਆਉਣ ਵਾਲੀ ਪਨੀਰੀ ਇਸ ਸੂਰਮਤਾਈ ਇਤਿਹਾਸ ਤੋਂ ਜਾਣੂੰ ਹੋ ਸਿੱਖੀ ਵਿਚ ਪ੍ਰਪੱਕ ਹੋ ਸਕੇ ਤੇ ਅਸੀਂ ਗੁਰੂ ਨੂੰ ਸਮਰਪਿਤ ਹੋ ਸਕੀਏ।

## ਸੇਵਾ

*ਸੇਵਾ ਸਿੱਖ ਧਰਮ ਦਾ ਇਕ ਉੱਘਾ ਅੰਗ ਹੈ। ਇਸ ਨੂੰ ਨਮੂਨੇ ਮਾਤ੍ਰ ਸਿਖਾਉਣ ਲਈ ਗੁਰਦੁਆਰਿਆਂ 'ਚ ਹੀ ਪ੍ਰਬੰਧ ਕੀਤਾ ਹੁੰਦਾ ਹੈ। ਸਾਧਾਰਨ ਰੂਪ ਇਸ ਦੇ ਇਹ ਹਨ– ਗੁਰਦੁਆਰੇ ਦਾ ਝਾੜੂ, ਲੇਪਣ, ਸੰਗਤਾਂ ਦੀ ਪਾਣੀ ਪੱਖੇ ਦੀ ਸੇਵਾ, ਲੰਗਰ ਦੀ ਸੇਵਾ, ਜੋੜੇ ਝਾੜਨਾ ਆਦਿ।*

*(ੳ) ਗੁਰੂ ਕਾ ਲੰਗਰ – ਇਸ ਦੇ ਦੋ ਭਾਵ ਹਨ : ਇਕ ਸਿੱਖਾਂ ਨੂੰ ਸੇਵਾ ਸਿਖਾਉਣਾ, ਦੂਜਾ, ਊਚ–ਨੀਚ, ਛੂਤ–ਛਾਤ ਦਾ ਭਰਮ ਮਿਟਾਉਣਾ।*

*(ਅ) ਗੁਰੂ ਕੇ ਲੰਗਰ ਵਿਚ ਬੈਠ ਕੇ ਊਚ–ਨੀਚ, ਕਿਸੇ ਜ਼ਾਤ ਜਾਂ ਵਰਣ ਦਾ ਪ੍ਰਾਣੀ ਪ੍ਰਸ਼ਾਦ ਛਕ ਸਕਦਾ ਹੈ। ਪੰਗਤ ਵਿਚ ਬਿਠਾਣ ਲੱਗਿਆਂ ਕਿਸੇ ਦੇਸ਼, ਵਰਣ, ਜ਼ਾਤ ਜਾਂ ਮਜ਼੍ਹਬ ਦਾ ਵਿਤਕਰਾ ਨਹੀਂ ਕਰਨਾ। ਹਾਂ, ਇਕ ਥਾਲੀ ਵਿਚ ਕੇਵਲ ਅੰਮ੍ਰਿਤਧਾਰੀ ਸਿੱਖ ਹੀ ਛਕ ਸਕਦੇ ਹਨ।*

*(ਸਿੱਖ ਰਹਿਤ ਮਰਯਾਦਾ, ਪੰਨਾ 26)*

# ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਦੀ ਸ਼ਹੀਦੀ

-ਡਾ. ਜਗਜੀਤ ਸਿੰਘ*

ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਦੀ ਮਹਾਨ ਸ਼ਹਾਦਤ ਇਕ ਵੱਡਾ ਅਦੁੱਤੀ ਸ਼ਹੀਦੀ ਸਾਕਾ ਹੈ। ਐਸੀ ਘਟਨਾ ਦੀ ਉਦਾਹਰਨ ਮਨੁੱਖਤਾ ਦੇ ਇਤਿਹਾਸ ਵਿਚ ਜਾਂ ਧਰਮ ਦੀ ਅਜ਼ਾਦੀ ਦੇ ਸਮੁੱਚੇ ਇਤਿਹਾਸ ਵਿਚ ਮਿਲਣੀ ਕਠਿਨ ਹੈ ਜਦੋਂ ਕਿਸੇ ਦੂਜੇ ਧਰਮ ਦੇ ਪੈਰੋਕਾਰਾਂ ਉੱਪਰ ਬਣੇ ਧਰਮ-ਸੰਕਟ ਨੂੰ ਠੱਲ੍ਹ ਪਾਉਣ ਲਈ ਕਿਸੇ ਮਹਾਨ ਸ਼ਖ਼ਸੀਅਤ ਨੇ ਆਪਣਾ ਬਲੀਦਾਨ ਦਿੱਤਾ ਹੋਵੇ। ਇਸੇ ਲਈ ਆਪ ਜੀ ਨੂੰ 'ਗੁਰੂ ਤੇਗ ਬਹਾਦਰ, ਹਿੰਦ ਦੀ ਚਾਦਰ' ਕਹਿ ਕੇ ਯਾਦ ਕੀਤਾ ਜਾਂਦਾ ਹੈ।

ਆਪ ਜੀ ਦਾ ਪ੍ਰਕਾਸ਼ ਪਹਿਲੀ ਅਪ੍ਰੈਲ ਸੰਨ ੧੬੨੧ ਈ., ੫ ਵੈਸਾਖ, (ਵੈਸਾਖ ਵਦੀ ੫, ੧੬੭੮ ਬਿਕ੍ਰਮੀ) ਨੂੰ ਪਿਤਾ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਅਤੇ ਮਾਤਾ ਨਾਨਕੀ ਜੀ ਦੇ ਗ੍ਰਿਹ ਵਿਖੇ ਹੋਇਆ। ਆਪ ਪੰਜਾਂ ਭਰਾਵਾਂ ਵਿੱਚੋਂ ਸਭ ਤੋਂ ਛੋਟੇ ਸਨ। ਆਪ ਜੀ ਦਾ ਬਚਪਨ ਸ੍ਰੀ ਅੰਮ੍ਰਿਤਸਰ ਵਿਖੇ ਬੀਤਿਆ ਜਿੱਥੇ ਭਾਈ ਗੁਰਦਾਸ ਜੀ ਦੀ ਨਿਗਰਾਨੀ ਵਿਚ ਆਪ ਜੀ ਨੇ ਹਰ ਤਰ੍ਹਾਂ ਦੀ ਵਿੱਦਿਆ ਅਤੇ ਗੁਰਬਾਣੀ ਦੀ ਸਿੱਖਿਆ ਪ੍ਰਾਪਤ ਕੀਤੀ ਅਤੇ ਬਾਬਾ ਬੁੱਢਾ ਜੀ ਨੇ ਆਪ ਨੂੰ ਘੋੜਸਵਾਰੀ, ਨੇਜੇਬਾਜ਼ੀ ਅਤੇ ਸੂਰਮਗਤੀ ਦੇ ਕਈ ਕਰਤੱਵ ਸਿਖਾਏ। ਆਪ ਜੀ ਦੀ ਰਾਗ ਵਿੱਦਿਆ ਵਿਚ ਵਿਸ਼ੇਸ਼ ਰੁਚੀ ਸੀ ਅਤੇ ਆਪ ਕਾਫ਼ੀ ਸਮਾਂ ਪ੍ਰਭੂ-ਪਿਆਰ ਅਤੇ ਵੈਰਾਗ ਦੇ ਸ਼ਬਦ ਗਾਇਨ ਕਰਦੇ ਰਹਿੰਦੇ। ਆਪ ਜੀ ਦੀ ਸ਼ਾਦੀ ਬੀਬੀ ਗੁਜਰੀ ਜੀ ਨਾਲ ਹੋਈ ਜੋ ਲਖਨੌਰ ਦੇ ਰਹਿਣ ਵਾਲੇ ਸ੍ਰੀ ਲਾਲ ਚੰਦ ਅਤੇ ਮਾਤਾ ਬਿਸ਼ਨ ਕੌਰ ਦੀ ਸਪੁੱਤਰੀ ਸਨ ਜੋ ਕਰਤਾਰਪੁਰ ਜ਼ਿਲ੍ਹਾ ਜਲੰਧਰ ਵਿਖੇ ਰਹਿਣ ਲੱਗ ਪਏ ਸਨ। ਸ਼ਾਹ ਜਹਾਨ ਦਿੱਲੀ ਦੇ ਤਖ਼ਤ 'ਤੇ ਬੈਠਿਆ। ਜਹਾਂਗੀਰ ਦੇ ਸਮੇਂ ਤੋਂ ਹੀ ਦਿੱਲੀ ਦਰਬਾਰ ਦਾ ਰੁਖ਼ ਗੁਰੂ-ਘਰ ਵੱਲ ਸੁਖਾਵਾਂ ਨਹੀਂ ਸੀ। ਨਤੀਜੇ ਵਜੋਂ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ ਦੇ ਮੁਗ਼ਲਾਂ ਨਾਲ ਕਈ ਯੁੱਧ ਹੋਏ ਅਤੇ ਵਿਸ਼ੇਸ਼ ਤੌਰ 'ਤੇ ਕਰਤਾਰਪੁਰ ਦੇ ਯੁੱਧ ਵਿਚ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਨੇ ਬਹਾਦਰੀ ਦੇ ਜੌਹਰ ਵਿਖਾਏ। ਪਿਤਾ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਦੇ ੧੬੪੪ ਈ. ਵਿਚ ਜੋਤੀ-ਜੋਤਿ ਸਮਾਉਣ ਉਪਰੰਤ ਆਪ ਜੀ ਮਾਤਾ ਨਾਨਕੀ ਜੀ ਅਤੇ ਆਪਣੇ ਮਹਿਲ ਗੁਜਰੀ ਜੀ ਸਣੇ ਬਕਾਲੇ ਆ ਗਏ। ਇੱਥੇ ਇਕਾਂਤ ਵਿਚ ਰਹਿ ਕੇ ਆਪ ਜੀ ਵਧੇਰੇ ਸਮਾਂ ਭਗਤੀ ਵਿਚ ਲੀਨ ਰਹਿੰਦੇ ਪਰ ਗੁਰੂ-ਘਰ ਵਿਚ ਹੋ ਰਹੇ ਕਾਰਜਾਂ ਨਾਲ ਆਪ ਜੀ ਜੁੜੇ ਰਹੇ। ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਤੋਂ ਪਿੱਛੋਂ ਸੱਤਵੇਂ ਪਾਤਸ਼ਾਹ ਜੀ ਅਤੇ ਸ੍ਰੀ ਗੁਰੂ ਹਰਿਰਾਇ ਸਾਹਿਬ ਤੋਂ ਬਾਅਦ ਉਨ੍ਹਾਂ ਦੇ ਸਪੁੱਤਰ ਸ੍ਰੀ ਗੁਰੂ ਹਰਿਕ੍ਰਿਸ਼ਨ ਸਾਹਿਬ ਗੁਰਿਆਈ 'ਤੇ ਆਸੀਨ ਹੋਏ। ਜਲਦੀ ਹੀ ਸ੍ਰੀ ਗੁਰੂ ਹਰਿਕ੍ਰਿਸ਼ਨ ਸਾਹਿਬ ਜੀ 'ਬਾਬਾ ਬਕਾਲੇ' ਦਾ ਐਲਾਨ ਕਰ ਕੇ ਜੋਤੀ-ਜੋਤਿ ਸਮਾ ਗਏ। ਇੱਥੇ ਆਪ ਜੀ ਨੂੰ ਮੱਖਣ ਸ਼ਾਹ ਲੁਬਾਣੇ ਨੇ 'ਗੁਰੂ ਲਾਧੋ ਰੇ, ਗੁਰੂ ਲਾਧੋ ਰੇ' ਪੁਕਾਰ ਕੇ ਪ੍ਰਗਟ ਕੀਤਾ। ਧੀਰਮੱਲ ਅਤੇ ਸ਼ੀਹਾਂ ਮਸੰਦ ਦੇ ਵਿਰੋਧਾਂ ਨੂੰ ਆਪ ਜੀ ਨੇ ਸਹਿਣਸ਼ੀਲਤਾ ਨਾਲ ਨਜਿੱਠਿਆ। ੨੦ ਮਾਰਚ, ੧੬੬੫ ਈ. ਨੂੰ ਆਪ ਜੀ ਨੂੰ ਰਸਮੀ ਤੌਰ 'ਤੇ ਗੁਰਿਆਈ ਸੌਂਪੀ ਗਈ ਅਤੇ ਆਪ ਨੇ ਸਿੱਖ ਪੰਥ ਦੀ ਵਾਗਡੋਰ ਸੰਭਾਲੀ ਅਤੇ ਇਸ ਨੂੰ ਸਹੀ ਸੇਧ ਦੇਣ ਦੇ ਉਪਰਾਲੇ ਸ਼ੁਰੂ ਕਰ ਦਿੱਤੇ। ਗੁਰੂ ਜੀ ਨੇ ਮਸੰਦਾਂ ਰਾਹੀਂ ਅਤੇ ਹੁਕਮਨਾਮੇ ਜਾਰੀ ਕਰ ਕੇ ਦੂਰ-ਦੁਰਾਡੇ ਬੈਠੀਆਂ ਸਿੱਖ ਸੰਗਤਾਂ ਨਾਲ ਸੰਪਰਕ

---

*#੨੫/VII ਸਾਹਿਬਜ਼ਾਦਾ ਅਜੀਤ ਸਿੰਘ ਨਗਰ, ਮੋਹਾਲੀ-੧੬੦੦੬੧

ਕਾਇਮ ਕੀਤਾ। ਆਪ ਨੇ ਪੰਜਾਬ ਦੇ ਮਾਝਾ, ਮਾਲਵਾ ਅਤੇ ਬਾਂਗਰ ਇਲਾਕਿਆਂ ਦਾ ਦੌਰਾ ਕਰ ਕੇ ਸਿੱਖ ਸੰਗਤ ਨੂੰ ਉਤਸ਼ਾਹ ਬਖ਼ਸ਼ਿਆ। ਮਈ ੧੬੬੫ ਵਿਚ ਆਪ ਬਿਲਾਸਪੁਰ ਗਏ। ਇੱਥੋਂ ਦੇ ਰਾਜਾ ਦੀਪ ਚੰਦ ਅਤੇ ਮਹਾਰਾਣੀ ਚੰਪਾ ਤੋਂ ਆਪ ਨੇ ਮਾਖੋਵਾਲ ਦੀ ਧਰਤੀ ਖ਼ਰੀਦੀ ਅਤੇ ਇੱਥੇ ਨਵੀਂ ਵਸੋਂ ਆਬਾਦ ਕੀਤੀ ਜਿਸ ਦਾ ਨਾਮ 'ਚੱਕ ਨਾਨਕੀ' ਰੱਖਿਆ। ਬਾਅਦ ਵਿਚ ਇਹ ਅਸਥਾਨ ਸ੍ਰੀ ਅਨੰਦਪੁਰ ਸਾਹਿਬ ਦੇ ਨਾਮ ਨਾਲ ਪ੍ਰਸਿੱਧ ਹੋਇਆ। ਗੁਰੂ ਕੀ ਸੰਗਤ ਨਾਲ ਨਿੱਜੀ ਸੰਪਰਕ ਕਰਨ ਲਈ ਆਪ ਨੇ ਯਾਤਰਾ ਕੀਤੀ। ਰੋਪੜ, ਬਨੂੜ, ਰਾਜਪੁਰਾ, ਬਹਾਦਰਗੜ੍ਹ, ਧਮਧਾਨ ਤੋਂ ਹੁੰਦੇ ਹੋਏ ਆਪ ਦਿੱਲੀ ਪੁੱਜੇ। ਇੱਥੋਂ

ਮਥੁਰਾ, ਆਗਰਾ, ਈਟਾਹ, ਕਾਨ੍ਹਪੁਰ, ਫਤਿਹਪੁਰ, ਅਲਾਹਾਬਾਦ, ਮਿਰਜ਼ਾਪੁਰ ਅਤੇ ਬਨਾਰਸ ਦੀ ਸੰਗਤ ਨੂੰ ਦਰਸ਼ਨ ਦਿੱਤੇ। ਸਸਰਾਮ ਅਤੇ ਬੋਧ ਗਇਆ ਤੋਂ ਪਟਨੇ ਪੁੱਜੇ ਜਿੱਥੇ ਪਰਵਾਰ ਛੱਡ ਕੇ ਮੰਘੇਰ ਰਾਹੀਂ ਆਪ ਢਾਕਾ ਪੁੱਜੇ। ਇੱਥੇ ਆਪ ਜੀ ਨੂੰ ਖ਼ਬਰ ਮਿਲੀ ਕਿ ਪਟਨੇ ਵਿਖੇ ੧੬੬੬ ਈ. ਨੂੰ ਬਾਲ ਗੋਬਿੰਦ ਰਾਇ ਜੀ ਦਾ ਪ੍ਰਕਾਸ਼ ਹੋਇਆ ਹੈ। ਢਾਕਾ ਵਿਖੇ ਆਪ ਜੀ ਦੇ ਦਰਸ਼ਨ ਕਰਨ ਅੰਬੇਰ ਦਾ ਰਾਜਾ ਰਾਮ ਸਿੰਘ ਆਇਆ ਜਿਸ ਨੂੰ ਔਰੰਗਜ਼ੇਬ ਨੇ ਆਸਾਮ ਦੇ ਔਹਮਾਂ ਨੂੰ ਕਾਬੂ ਕਰਨ ਲਈ ਭੇਜਿਆ ਸੀ। ਗੁਰੂ ਜੀ ਰਾਜਾ ਰਾਮ ਸਿੰਘ ਦੇ ਨਾਲ ਹੀ ਬ੍ਰਹਮਪੁੱਤਰ ਦਰਿਆ ਲੰਘ ਕੇ ਧੂਬੜੀ ਦੇ ਅਸਥਾਨ 'ਤੇ ਪੁੱਜੇ। ਇੱਥੇ ਆਪ ਜੀ ਨੇ ਰਾਜਾ ਰਾਮ ਸਿੰਘ ਅਤੇ ਔਹਮ ਰਾਜੇ ਚੱਕਰਧਵੱਜ ਵਿਚ ਸੁਲਹ ਕਰਵਾਈ ਜਿਸ ਦੀ ਯਾਦ ਵਿਚ ਸੁੰਦਰ ਗੁਰਦੁਆਰਾ ਬਣਿਆ ਹੋਇਆ ਹੈ। ਇੱਥੋਂ ਆਪ ਜੀ ਵਾਪਸ ਪਰਵਾਰ ਪਾਸ ਪਟਨਾ ਸਾਹਿਬ ਪੁੱਜੇ। ਪਰਵਾਰ ਨੂੰ ਸ੍ਰੀ ਅਨੰਦਪੁਰ ਸਾਹਿਬ ਜਾਣ ਦਾ ਆਦੇਸ਼ ਦੇ ਕੇ ਆਪ ਦਿੱਲੀ ਦੀ ਸੰਗਤ ਨੂੰ ਮਿਲੇ, ਫਿਰ ਆਪ ਮਾਲਵਾ ਹੁੰਦੇ ਹੋਏ ਵਾਪਸ ਚੱਕ ਨਾਨਕੀ ਪੁੱਜ ਗਏ। ਇਸ ਤਰ੍ਹਾਂ ਲੰਮੀਆਂ ਯਾਤਰਾਵਾਂ ਰਾਹੀਂ ਦੂਰ-ਦੁਰਾਡੇ ਦੀ ਸੰਗਤ ਨਾਲ ਮੇਲ-ਮਿਲਾਪ ਕਾਰਨ ਆਪ ਜੀ ਹਿੰਦੁਸਤਾਨ ਦੇ ਕਈ ਪ੍ਰਦੇਸਾਂ, ਸ਼ਹਿਰਾਂ ਅਤੇ ਕਸਬਿਆਂ ਵਿਚ ਧਾਰਮਿਕ ਰਹਿਨੁਮਾ ਵਜੋਂ ਉਜਾਗਰ ਹੋ ਗਏ। ਆਮ ਲੋਕ ਮੁਗ਼ਲ ਹਕੂਮਤ ਦੇ ਸਹਿਮ ਵਿਚ ਜੀਅ ਰਹੇ ਸਨ। ਵਿਸ਼ੇਸ਼ ਕਰਕੇ ਜਹਾਂਗੀਰ ਦੇ ਰਾਜ-ਕਾਲ ਤੋਂ ਪਰਜਾ ਨੂੰ ਜਬਰਨ ਮੁਸਲਮਾਨ ਬਣਾਉਣ ਦੀ ਪ੍ਰਕਿਰਿਆ ਜ਼ੋਰ ਪਕੜ ਰਹੀ ਸੀ। ਮੁਸਲਮਾਨ ਸ਼ਾਸਕਾਂ ਵਿਚ ਦੂਜੇ ਧਰਮਾਂ ਪ੍ਰਤੀ ਸਹਿਣਸ਼ੀਲਤਾ ਉੱਕਾ ਹੀ ਨਹੀਂ ਸੀ। ਉਹ ਹਰੇਕ ਨਾਗਰਿਕ ਨੂੰ ਮੁਸਲਮਾਨ ਬਣਾਉਣ ਲਈ ਹਰ ਤਰ੍ਹਾਂ ਦੀ ਸਖ਼ਤੀ ਅਤੇ ਜ਼ੁਲਮ ਕਰਨ ਤੋਂ ਵੀ ਸੰਕੋਚ ਨਹੀਂ ਸੀ ਕਰਦੇ। ਮੁਗ਼ਲ ਬਾਦਸ਼ਾਹ ਔਰੰਗਜ਼ੇਬ ਨੇ ੧੬੬੯ ਈ. ਵਿਚ ਗ਼ੈਰ ਮੁਸਲਮਾਨਾਂ ਉੱਪਰ ਮੁੜ ਜਜ਼ੀਆ (ਕਰ) ਲਾ ਦਿੱਤਾ। ਇਸ ਹੁਕਮ ਨੂੰ ਅਮਲੀ ਜਾਮਾ ਦੇਣ ਲਈ ਕਸ਼ਮੀਰ ਵਿਚ ਵਿਸ਼ੇਸ਼ ਤੌਰ 'ਤੇ ਸਖ਼ਤੀ ਵਰਤੀ ਗਈ। ਕਸ਼ਮੀਰ ਦੇ ਗਵਰਨਰ ਇਫ਼ਤਖ਼ਾਰ ਖਾਨ (੧੬੭੧-੧੬੭੫) ਦੇ ਹੁਕਮ ਨਾਲ ਮੁਸਲਮਾਨ ਬਣਨ ਤੋਂ ਨਾਂਹ-ਨੁੱਕਰ ਕਰਨ ਵਾਲਿਆਂ ਨੂੰ ਬਹੁਤ ਦੁੱਖ ਅਤੇ ਤਸੀਹੇ ਦੇਣੇ ਸ਼ੁਰੂ ਕੀਤੇ ਗਏ। ਗ਼ਰੀਬ ਤੇ ਕਮਜ਼ੋਰ ਲੋਕਾਂ ਪਾਸ ਕੋਈ ਚਾਰਾ ਨਹੀਂ ਸੀ, ਉਹ ਮਜਬੂਰਨ ਮੁਸਲਮਾਨ ਬਣਨ ਲੱਗ ਪਏ।

ਕਸ਼ਮੀਰ ਦੇ ਪੰਡਤ ਇਸ ਦਸ਼ਾ ਤੋਂ ਬਹੁਤ ਪ੍ਰੇਸ਼ਾਨ ਹੋਏ। ਉਨ੍ਹਾਂ ਨੇ ਇਸ ਮੁਸੀਬਤ ਤੋਂ ਬਚਣ ਲਈ ਸਲਾਹ-ਮਸ਼ਵਰਾ ਕੀਤਾ। ਆਖ਼ਰ ਬ੍ਰਾਹਮਣ ਵਰਗ ਦਾ ਇਕ ਜਥਾ ਮਟਨ ਦੇ ਵਾਸੀ ਕਿਰਪਾ ਰਾਮ ਦੀ ਅਗਵਾਈ ਵਿਚ ੨੫ ਮਈ, ੧੬੭੫ ਈ. ਨੂੰ ਚੱਕ ਨਾਨਕੀ (ਸ੍ਰੀ ਅਨੰਦਪੁਰ ਸਾਹਿਬ) ਪੁੱਜਿਆ ਅਤੇ ਸ੍ਰੀ ਗੁਰੂ ਤੇਗ ਬਹਾਦਰ ਜੀ ਨੂੰ ਸਾਰੀ ਦੁੱਖ ਭਰੀ ਵਿਥਿਆ ਦੱਸੀ ਅਤੇ ਬਹੁੜੀ ਕਰਨ ਲਈ ਬੇਨਤੀ ਕੀਤੀ। ਕਿਰਪਾ ਰਾਮ ਤੋਂ ਦੁੱਖ ਭਰੀ ਵਾਰਤਾ ਸੁਣ ਕੇ ਗੁਰੂ ਮਹਾਰਾਜ ਗੰਭੀਰ ਹੋ ਗਏ ਅਤੇ ਸੋਚਣ ਲੱਗੇ ਕਿ ਇਸ ਜ਼ੁਲਮ ਨੂੰ ਕਿਵੇਂ ਠੱਲ੍ਹ ਪਾਈ ਜਾਵੇ? ਆਪ ਜੀ ਅੰਤਰ-ਧਿਆਨ ਹੋ ਕੇ ਸੋਚ ਹੀ ਰਹੇ ਸੀ ਕਿ ਹੋਣਹਾਰ ਬਾਲ ਗੋਬਿੰਦ ਰਾਇ ਜੀ, ਜਿਨ੍ਹਾਂ ਦੀ ਆਯੂ ਉਸ ਸਮੇਂ ੯ ਵਰ੍ਹੇ ਦੱਸੀ ਜਾਂਦੀ ਹੈ, ਪਿਤਾ-

ਗੁਰੂ ਪਾਸ ਆ ਪਹੁੰਚੇ। ਪਿਤਾ ਜੀ ਨੂੰ ਗੰਭੀਰਤਾ ਦਾ ਕਾਰਨ ਪੁੱਛਿਆ। ਗੁਰੂ ਜੀ ਨੇ ਬਾਲ ਗੋਬਿੰਦ ਰਾਇ ਜੀ ਨੂੰ ਪਿਆਰ ਕੀਤਾ, ਪਾਸ ਬਿਠਾਇਆ ਅਤੇ ਕਸ਼ਮੀਰੀ ਪੰਡਤਾਂ ਦੀ ਦੁੱਖ-ਭਰੀ ਕਹਾਣੀ ਦੱਸੀ ਅਤੇ ਇਹ ਕਿਹਾ ਕਿ ਇਸ ਜ਼ੁਲਮ ਨੂੰ ਕਿਸੇ ਮਹਾਨ ਆਤਮਾ ਵਾਲੇ ਪੁਰਸ਼ ਦੀ ਕੁਰਬਾਨੀ ਹੀ ਰੋਕ ਸਕਦੀ ਹੈ। ਬਾਲ ਗੋਬਿੰਦ ਰਾਇ ਜੀ ਨੇ ਦ੍ਰਿੜ੍ਹਤਾ ਨਾਲ ਕਿਹਾ ਕਿ ਆਪ ਜੀ ਤੋਂ ਬਿਨਾਂ, ਮਹਾਨ ਆਤਮਾ ਹੋਰ ਕੌਣ ਹੋ ਸਕਦੀ ਹੈ? ਗੁਰੂ ਜੀ ਇਹ ਉੱਤਰ ਸੁਣ ਕੇ ਬਹੁਤ ਪ੍ਰਸੰਨ ਹੋਏ ਅਤੇ ਉਨ੍ਹਾਂ ਨੂੰ ਤਸੱਲੀ ਹੋ ਗਈ ਕਿ ਬਾਲ ਗੋਬਿੰਦ ਰਾਇ ਜੀ ਸਿੱਖ ਪੰਥ ਦੀ ਅਗਵਾਈ ਕਰਨ ਦੇ ਯੋਗ ਹੋ ਗਏ ਹਨ। ਉਨ੍ਹਾਂ ਨੇ ਆਪਣਾ ਬਲੀਦਾਨ ਦੇਣ ਦੀ ਧਾਰਨਾ ਬਣਾ ਲਈ ਅਤੇ ਕਸ਼ਮੀਰੀ ਪੰਡਤਾਂ ਨੂੰ ਕਿਹਾ ਕਿ ਉਹ ਵਾਪਸ ਕਸ਼ਮੀਰ ਪਰਤ ਜਾਣ ਅਤੇ ਗਵਰਨਰ ਨੂੰ ਕਹਿ ਦੇਣ ਕਿ ਸ੍ਰੀ (ਗੁਰੂ) ਤੇਗ ਬਹਾਦਰ ਜੀ ਉਨ੍ਹਾਂ ਦੇ ਆਗੂ ਹਨ ਅਤੇ ਜੇ ਉਹ ਮੁਸਲਮਾਨ ਬਣਨਾ ਪ੍ਰਵਾਨ ਕਰ ਲੈਣ ਤਾਂ ਅਸੀਂ ਸਾਰੇ ਮੁਸਲਮਾਨ ਬਣ ਜਾਵਾਂਗੇ।

ਗਵਰਨਰ ਨੇ ਜਦੋਂ ਔਰੰਗਜ਼ੇਬ ਨੂੰ ਇਹ ਸੁਨੇਹਾ ਭੇਜਿਆ ਤਾਂ ਉਸ ਨੇ ਤੁਰੰਤ ਸ੍ਰੀ ਗੁਰੂ ਤੇਗ ਬਹਾਦਰ ਜੀ ਦੀ ਗ੍ਰਿਫ਼ਤਾਰੀ ਦੇ ਹੁਕਮ ਜਾਰੀ ਕਰ ਦਿੱਤੇ ਅਤੇ ਚੱਕ ਨਾਨਕੀ ਵੱਲ ਸਿਪਾਹੀ ਭੇਜ ਦਿੱਤੇ। ਸਿਪਾਹੀਆਂ ਦੇ ਪੁੱਜਣ ਤੋਂ ਪਹਿਲਾਂ ਹੀ ਗੁਰੂ ਜੀ ਨੇ ਦਿੱਲੀ ਵੱਲ ਯਾਤਰਾ ਸ਼ੁਰੂ ਕਰ ਦਿੱਤੀ ਤਾਂ ਕਿ ਥਾਂ-'ਪੁਰ-ਥਾਂ ਜਾ ਕੇ ਰਸਤੇ ਦੀ ਸੰਗਤ ਨੂੰ ਹੋ ਰਹੇ ਅੱਤਿਆਚਾਰਾਂ ਤੋਂ ਜਾਣੂ ਕਰਵਾਇਆ ਜਾਵੇ।

ਆਪ 'ਤੇ ਹਰ ਤਰ੍ਹਾਂ ਦਾ ਜ਼ੁਲਮ ਕੀਤਾ ਗਿਆ ਤਾਂ ਕਿ ਆਪ ਇਸਲਾਮ ਵਿਚ ਸ਼ਾਮਲ ਹੋਣਾ ਪ੍ਰਵਾਨ ਕਰ ਲੈਣ ਪਰ ਨਾ ਤਾਂ ਸਰੀਰਕ ਕਸ਼ਟ, ਨਾ ਦੁਨਿਆਵੀ ਲਾਲਚ ਆਪ ਨੂੰ ਆਪਣੇ ਇਰਾਦੇ, ਧਰਮ ਅਤੇ ਸੱਚ ਦੇ ਮਾਰਗ ਤੋਂ ਥਿੜਕਾ ਸਕੇ। ਜਦੋਂ ਅਧਿਕਾਰੀਆਂ ਦਾ ਕੋਈ ਵੱਸ ਨਾ ਚੱਲਿਆ ਤਾਂ ਆਪ ਜੀ ਨੂੰ ਆਪਣੇ ਧਰਮ ਦੀ ਉੱਚਤਾ ਸਿੱਧ ਕਰਨ ਲਈ ਕਰਾਮਾਤ ਵਿਖਾਉਣ ਲਈ ਕਿਹਾ ਗਿਆ, ਪਰ ਆਪ ਨੇ ਅਜਿਹਾ ਕਰਨ ਤੋਂ ਨਾਂਹ ਕਰਦਿਆਂ ਕਿਹਾ ਕਿ ਪਰਮਾਤਮਾ ਦੇ ਹੁਕਮ ਵਿਚ ਮੁਦਾਖਲਤ ਕਰਨੀ ਸ਼ੋਭਾ ਨਹੀਂ ਦਿੰਦੀ। ਜਦੋਂ ਗੁਰੂ ਜੀ ਨੇ ਹਕੂਮਤ ਦੀ ਕੋਈ ਗੱਲ ਨਾ ਮੰਨੀ ਤਾਂ ਆਪ ਜੀ ਨੂੰ ਚਾਂਦਨੀ ਚੌਂਕ ਵਿਖੇ ੧੧ ਨਵੰਬਰ, ੧੬੭੫ ਈ. ਨੂੰ ਆਮ ਲੋਕਾਂ ਦੀ ਮੌਜੂਦਗੀ ਵਿਚ ਸ਼ਹੀਦ ਕਰ ਦਿੱਤਾ ਗਿਆ। ਭਾਈ ਲੱਖੀ ਸ਼ਾਹ ਗੱਡੇ ਲੈ ਕੇ ਆਏ, ਗੁਰੂ ਜੀ ਦਾ ਧੜ ਗੱਡਿਆਂ ਵਿਚ ਰੱਖਿਆ ਅਤੇ ਆਪਣੇ ਘਰ ਲੈ ਗਏ। ਮੁਗ਼ਲਾਂ ਦੇ ਭੈ ਕਾਰਨ ਖੁੱਲ੍ਹੇ ਤੌਰ 'ਤੇ ਸਸਕਾਰ ਕਰਨਾ ਸੰਭਵ ਨਹੀਂ ਸੀ ਇਸ ਲਈ ਲੱਖੀ ਸ਼ਾਹ ਦੇ ਪਰਵਾਰ ਨੇ ਗੁਰੂ ਜੀ ਦਾ ਸਰੀਰ ਆਪਣੇ ਘਰ ਅੰਦਰ ਰੱਖ ਕੇ ਘਰ ਨੂੰ ਹੀ ਅੱਗ ਲਾ ਦਿੱਤੀ। ਸਰੀਰ ਦੇ ਸਸਕਾਰ ਦੇ ਨਾਲ ਘਰ ਵੀ ਜਲ ਕੇ ਰਾਖ ਹੋ ਗਿਆ। (ਇਸ ਅਸਥਾਨ 'ਤੇ ਗੁਰਦੁਆਰਾ ਰਕਾਬ ਗੰਜ ਸਥਿਤ ਹੈ। ਚਾਂਦਨੀ ਚੌਂਕ ਵਿਖੇ, ਜਿੱਥੇ ਗੁਰੂ ਜੀ ਨੂੰ ਸ਼ਹੀਦ ਕੀਤਾ ਗਿਆ, ਉੱਥੇ ਗੁਰਦੁਆਰਾ ਸੀਸ ਗੰਜ ਸਾਹਿਬ ਸੁਸ਼ੋਭਿਤ ਹੈ।) ਸ਼ਹਾਦਤ ਦੇ ਤੁਰੰਤ ਬਾਅਦ ਐਸੀ ਭਗਦੜ ਮੱਚੀ ਜਿਸ ਵਿਚ ਭਾਈ ਜੈਤਾ ਜੀ (ਜੀਵਨ ਸਿੰਘ ਜੀ) ਨੇ ਗੁਰੂ ਜੀ ਦੇ ਸੀਸ ਦੀ ਸੰਭਾਲ ਕੀਤੀ ਅਤੇ ਸਿੱਧਾ ਚੱਕ ਨਾਨਕੀ ਵੱਲ ਚਾਲੇ ਪਾ ਦਿੱਤੇ। ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੂੰ ਸ਼ਹਾਦਤ ਦਾ ਸਾਰਾ ਪ੍ਰਸੰਗ ਦੱਸਿਆ ਅਤੇ ਪਿਤਾ ਦਾ ਸੀਸ ਭੇਟ ਕੀਤਾ। ਗੁਰੂ ਜੀ ਨੇ ਸਤਿਕਾਰ ਅਤੇ ਪਿਆਰ ਵਿਚ ਮਸਤਕ ਝੁਕਾਇਆ, ਭਾਈ ਜੈਤਾ ਜੀ ਨੂੰ ਗਲਵਕੜੀ ਵਿਚ ਲੈ ਕੇ ਪਿਆਰ ਕੀਤਾ ਤੇ ਕਿਹਾ, "ਰੰਘਰੇਟਾ, ਗੁਰੂ ਕਾ ਬੇਟਾ।" ਜਿਸ ਥਾਂ 'ਤੇ ਸੀਸ ਦਾ ਸਸਕਾਰ ਕੀਤਾ ਗਿਆ, ਉਸ ਅਸਥਾਨ 'ਤੇ ਗੁਰਦੁਆਰਾ ਸੀਸ ਗੰਜ ਸਾਹਿਬ ਸੁਸ਼ੋਭਿਤ ਹੈ। ਦਿੱਲੀ ਤੋਂ ਲੱਖੀ ਸ਼ਾਹ ਅਤੇ ਹੋਰ ਸੰਗਤ ਵੀ ਪੁੱਜ ਗਈ। ਸਭ ਨੇ ਸ਼ਹੀਦੀ ਦਾ ਦਰਦਨਾਕ ਸਾਕਾ ਗੁਰੂ ਜੀ ਨੂੰ ਸ੍ਰਵਣ ਕਰਵਾਇਆ ਅਤੇ 'ਗੁਰੂ ਤੇਗ ਬਹਾਦਰ, ਹਿੰਦ ਦੀ ਚਾਦਰ' ਕਹਿ ਕੇ ਉਨ੍ਹਾਂ ਦੀ ਜੈ-ਜੈਕਾਰ ਕੀਤੀ। ਇਹ ਮਹਾਨ ਸ਼ਹੀਦੀ ਸਾਕਾ ਧਰਮ ਦੀ ਰੱਖਿਆ ਹਿੱਤ ਵਾਪਰਿਆ। ਇਸ ਸ਼ਹਾਦਤ ਨਾਲ ਇਕ ਪਾਸੇ ਹਿੰਦੁਸਤਾਨੀ ਜਨਤਾ ਵਿਚ ਜਾਗ੍ਰਿਤੀ ਆਈ ਕਿ ਉਨ੍ਹਾਂ ਨੂੰ ਧਰਮ 'ਤੇ ਕਾਇਮ ਰਹਿਣਾ ਚਾਹੀਦਾ

ਹੈ ਅਤੇ ਜ਼ੁਲਮ ਨੂੰ ਠੱਲ੍ਹ ਪਾਉਣ ਲਈ ਕੁਰਬਾਨੀ ਕਰਨੀ ਚਾਹੀਦੀ ਹੈ। ਦੂਜੇ ਪਾਸੇ ਹਾਕਮ ਸ਼੍ਰੇਣੀ ਨੂੰ ਵੀ ਇਹ ਗਿਆਨ ਹੋ ਗਿਆ ਕਿ ਕਿਸੇ ਨੂੰ ਭੈਭੀਤ ਕਰ ਕੇ ਜ਼ਬਰਦਸਤੀ ਧਰਮ ਪਰਿਵਰਤਨ ਕਰਵਾਉਣਾ ਸੁਖਾਲਾ ਕੰਮ ਨਹੀਂ। ਪਿਤਾ-ਗੁਰੂ ਦੀ ਮਹਾਨ ਸ਼ਹਾਦਤ ਨੇ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੂੰ ਇਕ ਡੂੰਘੀ ਸੋਚ ਵਿਚ ਪਾ ਦਿੱਤਾ ਅਤੇ ਉਹ ਜ਼ੁਲਮ ਦੀ ਰੋਕਥਾਮ ਲਈ ਕਿਸੇ ਮਹਾਨ ਯੋਜਨਾ ਨੂੰ ਸਿਰਜਣ ਅਤੇ ਅਮਲ ਵਿਚ ਲਿਆਉਣ ਲਈ ਗੰਭੀਰ ਹੋ ਗਏ। ੧੬੯੯ ਈ. ਦੀ ਵੈਸਾਖੀ ਨੂੰ ਹੋਈ ਖਾਲਸਾ ਪੰਥ ਦੀ ਸਿਰਜਣਾ ਇਸ ਗੰਭੀਰ ਸੋਚ ਦਾ ਸਿੱਟਾ ਸੀ ਅਤੇ ਇਸ ਸਿਰਜਣਾ ਵਿਚ ਸ੍ਰੀ ਗੁਰੂ ਤੇਗ ਬਹਾਦਰ ਜੀ ਦੇ ਬਲੀਦਾਨ ਦੀ ਬਹੁਤ ਵੱਡੀ ਦੇਣ ਹੈ।

(ਗੁਰਮਤਿ ਪ੍ਰਕਾਸ਼ ਦਸੰਬਰ ੨੦੧੮)

■

**ਧਰਮ ਪ੍ਰਚਾਰ ਕਮੇਟੀ ਅਤੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਦੀਆਂ ਪ੍ਰਕਾਸ਼ਨਾਵਾਂ ਹੇਠ ਲਿਖੇ ਸਥਾਨਾਂ ਤੋਂ ਪ੍ਰਾਪਤ ਕੀਤੀਆਂ ਜਾ ਸਕਦੀਆਂ ਹਨ।**

* ਮੁੱਖ ਪ੍ਰਵੇਸ਼ ਦੁਆਰ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਚੌਂਕ ਘੰਟਾ-ਘਰ, ਸ੍ਰੀ ਅੰਮ੍ਰਿਤਸਰ।
* ਸ੍ਰੀ ਗੁਰੂ ਅਰਜਨ ਦੇਵ ਨਿਵਾਸ, ਸ੍ਰੀ ਅੰਮ੍ਰਿਤਸਰ।
* ਗੁਰਦੁਆਰਾ ਬਾਬਾ ਦੀਪ ਸਿੰਘ ਜੀ ਸ਼ਹੀਦ, ਸ੍ਰੀ ਅੰਮ੍ਰਿਤਸਰ।
* ਗੁਰਦੁਆਰਾ ਪਾ: ੯ਵੀਂ ਬਾਬਾ ਬਕਾਲਾ (ਅੰਮ੍ਰਿਤਸਰ)।
* ਗੁਰਦੁਆਰਾ ਪਾ: ੯ਵੀਂ ਛੇਹਰਟਾ ਸਾਹਿਬ (ਅੰਮ੍ਰਿਤਸਰ)।
* ਗੁਰਦੁਆਰਾ ਬੀੜ ਬਾਬਾ ਬੁੱਢਾ ਸਾਹਿਬ, ਠੱਠਾ (ਤਰਨ ਤਾਰਨ)।
* ਸ੍ਰੀ ਦਰਬਾਰ ਸਾਹਿਬ, ਤਰਨ ਤਾਰਨ।
* ਗੁਰਦੁਆਰਾ ਸ੍ਰੀ ਗੋਇੰਦਵਾਲ ਸਾਹਿਬ (ਤਰਨ ਤਾਰਨ)।
* ਗੁਰਦੁਆਰਾ ਕੰਧ ਸਾਹਿਬ, ਬਟਾਲਾ (ਗੁਰਦਾਸਪੁਰ)।
* ਗੁਰਦੁਆਰਾ ਗਰਨਾ ਸਾਹਿਬ, ਬੋਦਲ (ਹੁਸ਼ਿਆਰਪੁਰ)।
* ਗੁਰਦੁਆਰਾ ਸੰਗ ਢੇਸੀਆਂ (ਜਲੰਧਰ)।
* ਗੁਰਦੁਆਰਾ ਸ੍ਰੀ ਬੇਰ ਸਾਹਿਬ, ਸੁਲਤਾਨਪੁਰ ਲੋਧੀ (ਕਪੂਰਥਲਾ)।
* ਤਖ਼ਤ ਸ੍ਰੀ ਕੇਸਗੜ੍ਹ ਸਾਹਿਬ, ਸ੍ਰੀ ਅਨੰਦਪੁਰ ਸਾਹਿਬ।
* ਗੁਰਦੁਆਰਾ ਭੱਠਾ ਸਾਹਿਬ, ਰੋਪੜ।
* ਗੁਰਦੁਆਰਾ ਸ੍ਰੀ ਚਮਕੌਰ ਸਾਹਿਬ (ਰੋਪੜ)।
* ਗੁਰਦੁਆਰਾ ਮੰਜੀ ਸਾਹਿਬ, ਆਲਮਗੀਰ (ਲੁਧਿਆਣਾ)।
* ਗੁਰਦੁਆਰਾ ਸ੍ਰੀ ਦੇਗਸਰ, ਕਟਾਣਾ (ਲੁਧਿਆਣਾ)।
* ਗੁਰਦੁਆਰਾ ਮੰਜੀ ਸਾਹਿਬ, ਕੋਟਾਂ (ਲੁਧਿਆਣਾ)।
* ਗੁਰਦੁਆਰਾ ਸਾਹਿਬ ਪਾਤਸ਼ਾਹੀ ਦਸਵੀਂ, ਰਾਏਕੋਟ (ਲੁਧਿਆਣਾ)।
* ਗੁਰਦੁਆਰਾ ਸ੍ਰੀ ਫਤਹਿਗੜ੍ਹ ਸਾਹਿਬ।
* ਗੁਰਦੁਆਰਾ ਦੂਖ ਨਿਵਾਰਨ ਸਾਹਿਬ, ਪਟਿਆਲਾ।
* ਗੁਰਦੁਆਰਾ ਸ੍ਰੀ ਨਾਨਕਿਆਣਾ ਸਾਹਿਬ, ਸੰਗਰੂਰ।
* ਗੁਰਦੁਆਰਾ ਬਾਬਾ ਗਾਂਧਾ ਸਿੰਘ, ਬਰਨਾਲਾ।
* ਤਖ਼ਤ ਸ੍ਰੀ ਦਮਦਮਾ ਸਾਹਿਬ, ਤਲਵੰਡੀ ਸਾਬੋ (ਬਠਿੰਡਾ)।
* ਗੁਰਦੁਆਰਾ ਪਾ: ੧੦ਵੀਂ, ਹਾਜੀ ਰਤਨ, ਬਠਿੰਡਾ।
* ਸ੍ਰੀ ਦਰਬਾਰ ਸਾਹਿਬ, ਮੁਕਤਸਰ।
* ਗੁਰਦੁਆਰਾ ਸ੍ਰੀ ਨਾਢਾ ਸਾਹਿਬ, ਪੰਚਕੂਲਾ (ਹਰਿਆਣਾ)।

# ਸ਼੍ਰੋਮਣੀ ਕਮੇਟੀ ਖ਼ਬਰਨਾਮਾ

## ਜਨਰਲ ਇਜਲਾਸ ਦੌਰਾਨ ਬੀਬੀ ਜਗੀਰ ਕੌਰ ਬਣੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ

### ਸ. ਸੁਰਜੀਤ ਸਿੰਘ ਭਿੱਟੇਵਡ ਸੀਨੀ: ਮੀਤ ਪ੍ਰਧਾਨ, ਬਾਬਾ ਬੂਟਾ ਸਿੰਘ ਜੂਨੀ: ਮੀਤ ਪ੍ਰਧਾਨ ਤੇ ਸ. ਭਗਵੰਤ ਸਿੰਘ ਸਿਆਲਕਾ ਬਣੇ ਜਨ: ਸਕੱਤਰ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਮੁੱਖ ਦਫਤਰ ਤੇਜਾ ਸਿੰਘ ਸਮੁੰਦਰੀ ਹਾਲ ਵਿਖੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਹਜ਼ੂਰੀ ਵਿਚ ਹੋਏ ਜਨਰਲ ਇਜਲਾਸ ਦੌਰਾਨ ਬੀਬੀ ਜਗੀਰ ਕੌਰ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਚੁਣੇ ਗਏ। ਉਹ ਸ਼੍ਰੋਮਣੀ ਕਮੇਟੀ ਦੇ ੪੩ਵੇਂ ਪ੍ਰਧਾਨ ਬਣੇ ਹਨ। ਜਨਰਲ ਇਜਲਾਸ ਦੌਰਾਨ ਸ਼੍ਰੋਮਣੀ ਕਮੇਟੀ ਦੇ ਪ੍ਰਧਾਨਗੀ ਪਦ ਲਈ ਬੀਬੀ ਜਗੀਰ ਕੌਰ ਦਾ ਨਾਂ ਸਾਬਕਾ ਪ੍ਰਧਾਨ ਸ. ਅਲਵਿੰਦਰਪਾਲ ਸਿੰਘ ਪੱਖੋਕੇ ਨੇ ਪੇਸ਼ ਕੀਤਾ, ਜਿਸ ਦੀ ਤਾਈਦ ਸ. ਹਰਜਿੰਦਰ ਸਿੰਘ ਧਾਮੀ ਅਤੇ ਮਜੀਦ ਭਾਈ ਗੁਰਚਰਨ ਸਿੰਘ ਗਰੇਵਾਲ ਨੇ ਕੀਤੀ। ਇਸੇ ਦੌਰਾਨ ਸ਼੍ਰੋਮਣੀ ਕਮੇਟੀ ਮੈਂਬਰ ਸ. ਅਮਰੀਕ ਸਿੰਘ ਸ਼ਾਹਪੁਰ ਨੇ ਸ. ਮਿੱਠੂ ਸਿੰਘ ਕਾਹਨੇਕੇ ਦਾ ਨਾਂ ਵੀ ਪ੍ਰਧਾਨਗੀ ਪਦ ਲਈ ਪੇਸ਼ ਕੀਤਾ, ਜਿਸ 'ਤੇ ਹੋਈਆਂ ਵੋਟਾਂ ਮਗਰੋਂ ਬੀਬੀ ਜਗੀਰ ਕੌਰ ਜੇਤੂ ਰਹੇ। ਕੁਲ ਪਈਆਂ ੧੪੩ ਵੋਟਾਂ ਵਿੱਚੋਂ ਬੀਬੀ ਜਗੀਰ ਕੌਰ ਨੂੰ ੧੨੨ ਅਤੇ ਸ. ਮਿੱਠੂ ਸਿੰਘ ਕਾਹਨੇਕੇ ਨੂੰ ੨੦ ਵੋਟਾਂ ਪ੍ਰਾਪਤ ਹੋਈਆਂ, ਜਦਕਿ ਇਕ ਵੋਟ ਰੱਦ ਹੋਈ।

ਜਨਰਲ ਇਜਲਾਸ ਦੌਰਾਨ ਸ. ਸੁਰਜੀਤ ਸਿੰਘ ਭਿੱਟੇਵਡ ਨੂੰ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਚੁਣਿਆ ਗਿਆ। ਉਨ੍ਹਾਂ ਦਾ ਨਾਂ ਭਾਈ ਅਮਰਜੀਤ ਸਿੰਘ ਚਾਵਲਾ ਨੇ ਪੇਸ਼ ਕੀਤਾ, ਜਿਸ ਦੀ ਤਾਈਦ ਭਾਈ ਮਨਜੀਤ ਸਿੰਘ ਅਤੇ ਮਜੀਦ ਸ. ਗੁਰਪ੍ਰੀਤ ਸਿੰਘ ਝੱਬਰ ਨੇ ਕੀਤੀ। ਇਸੇ ਤਰ੍ਹਾਂ ਜੂਨੀਅਰ ਮੀਤ ਪ੍ਰਧਾਨ ਵਜੋਂ ਬਾਬਾ ਬੂਟਾ ਸਿੰਘ ਚੁਣੇ ਗਏ, ਜਿਨ੍ਹਾਂ ਦਾ ਨਾਂ ਸ. ਗੁਰਬਖ਼ਸ਼ ਸਿੰਘ ਖ਼ਾਲਸਾ ਨੇ ਪੇਸ਼ ਕੀਤਾ। ਉਨ੍ਹਾਂ ਦੇ ਨਾਂ ਦੀ ਤਾਈਦ ਸ. ਹਰਪਾਲ ਸਿੰਘ ਜੱਲ੍ਹਾ ਨੇ ਕੀਤੀ, ਜਦਕਿ ਤਾਈਦ ਮਜੀਦ ਭਾਈ ਰਾਮ ਸਿੰਘ ਵੱਲੋਂ ਕੀਤੀ ਗਈ। ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਵਜੋਂ ਐਡਵੋਕੇਟ ਭਗਵੰਤ ਸਿੰਘ ਸਿਆਲਕਾ ਨੂੰ ਚੁਣਿਆ ਗਿਆ। ਸ. ਸਿਆਲਕਾ ਦਾ ਨਾਂ ਸ. ਮੋਹਨ ਸਿੰਘ ਬੰਗੀ ਨੇ ਪੇਸ਼ ਕੀਤਾ, ਜਿਸ ਦੀ ਤਾਈਦ ਤੇ ਮਜੀਦ ਸ. ਗੁਰਮੇਲ ਸਿੰਘ ਸੰਗਤਪੁਰਾ ਨੇ ਕੀਤੀ।

ਜਨਰਲ ਇਜਲਾਸ ਦੌਰਾਨ ਬੀਬੀ ਜਗੀਰ ਕੌਰ ਨੇ ਅੰਤ੍ਰਿੰਗ ਕਮੇਟੀ ਦੇ ੧੧ ਮੈਂਬਰਾਂ ਦਾ ਨਾਂ ਪੇਸ਼ ਕੀਤਾ, ਜਿਨ੍ਹਾਂ ਨੂੰ ਹਾਜ਼ਰ ਮੈਂਬਰਾਂ ਨੇ ਜੈਕਾਰਿਆਂ ਦੀ ਗੂੰਜ ਵਿਚ ਪ੍ਰਵਾਨਗੀ ਦਿੱਤੀ। ਅੰਤ੍ਰਿੰਗ ਕਮੇਟੀ ਦੇ ਚੁਣੇ ਗਏ ਮੈਂਬਰਾਂ ਵਿਚ ਸ. ਬਲਦੇਵ ਸਿੰਘ ਚੂੰਘਾ, ਬਾਬਾ ਚਰਨਜੀਤ ਸਿੰਘ ਜੱਸੋਵਾਲ, ਸ. ਨਵਤੇਜ ਸਿੰਘ ਕਾਉਣੀ, ਸ. ਸਤਵਿੰਦਰ ਸਿੰਘ ਟੌਹੜਾ, ਸ. ਅਜਮੇਰ ਸਿੰਘ ਖੇੜਾ, ਸ. ਦਰਸ਼ਨ ਸਿੰਘ ਸ਼ੇਰਖਾਂ, ਸ. ਭੁਪਿੰਦਰ ਸਿੰਘ ਭਲਵਾਨ, ਸ. ਹਰਭਜਨ ਸਿੰਘ ਮਸਾਣਾਂ, ਬੀਬੀ ਮਲਕੀਤ ਕੌਰ ਕਮਾਲਪੁਰ, ਸ. ਮਿੱਠੂ ਸਿੰਘ ਕਾਹਨੇਕੇ ਅਤੇ ਸ. ਅਮਰੀਕ ਸਿੰਘ ਸ਼ਾਹਪੁਰ ਸ਼ਾਮਲ ਹਨ।

**ਜਨਰਲ ਇਜਲਾਸ ਦੌਰਾਨ ਸਿੰਘ ਸਾਹਿਬਾਨ ਰਹੇ ਮੌਜੂਦ-** ਜਨਰਲ ਇਜਲਾਸ ਦੌਰਾਨ ਸੱਚਖੰਡ

ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ, ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ, ਤਖਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ ਤੇ ਹੋਰ ਪ੍ਰਮੁੱਖ ਸ਼ਖ਼ਸੀਅਤਾਂ ਮੌਜੂਦ ਸਨ। ਇਜਲਾਸ ਦੀ ਆਰੰਭਤਾ ਸਮੇਂ ਅਰਦਾਸ ਜਥੇਦਾਰ ਗਿਆਨੀ ਰਘਬੀਰ ਸਿੰਘ ਨੇ ਕੀਤੀ ਅਤੇ ਪਾਵਨ ਹੁਕਮਨਾਮਾ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਨੇ ਸਰਵਣ ਕਰਵਾਇਆ। ਜਨਰਲ ਇਜਲਾਸ ਦੀ ਕਾਰਵਾਈ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਮਹਿੰਦਰ ਸਿੰਘ ਆਹਲੀ ਨੇ ਜਨਰਲ ਇਜਲਾਸ ਸਬੰਧੀ ਮੈਂਬਰ ਸਾਹਿਬਾਨ ਨੂੰ ਭੇਜਿਆ ਗਿਆ ਪੱਤਰ ਪੜ੍ਹ ਕੇ ਆਰੰਭ ਕੀਤੀ। ਜਨਰਲ ਇਜਲਾਸ ਦੀ ਸਮਾਪਤੀ ਸਮੇਂ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ, ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਅਤੇ ਜਥੇਦਾਰ ਗਿਆਨੀ ਰਘਬੀਰ ਸਿੰਘ ਨੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਚੁਣੇ ਗਏ ਬੀਬੀ ਜਗੀਰ ਕੌਰ ਸਮੇਤ ਹੋਰ ਅਹੁਦੇਦਾਰਾਂ ਨੂੰ ਗੁਰੂ ਬਖ਼ਸ਼ਿਸ਼ ਸਿਰੋਪਾਓ ਦੇ ਕੇ ਸਨਮਾਨਿਤ ਕੀਤਾ। ਇਸ ਦੌਰਾਨ ਸ਼੍ਰੋਮਣੀ ਕਮੇਟੀ ਦੇ ਸਾਬਕਾ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਅਤੇ ਉਨ੍ਹਾਂ ਨਾਲ ਰਹੇ ਅਹੁਦੇਦਾਰਾਂ ਨੂੰ ਵੀ ਸਿਰੋਪਾਓ ਦਿੱਤੇ ਗਏ। ਭਾਈ ਲੌਂਗੋਵਾਲ ਨੇ ਬੀਬੀ ਜਗੀਰ ਕੌਰ ਨੂੰ ਪ੍ਰਧਾਨ ਚੁਣੇ ਜਾਣ 'ਤੇ ਵਧਾਈ ਦਿੱਤੀ ਅਤੇ ਸਮੂਹ ਮੈਂਬਰਾਂ ਦਾ ਧੰਨਵਾਦ ਕੀਤਾ।

**ਕੌਮੀ ਕਾਰਜਾਂ ਅਤੇ ਧਰਮ ਪ੍ਰਚਾਰ ਲਈ ਲਿਆ ਜਾਵੇਗਾ ਸਭ ਦਾ ਸਹਿਯੋਗ-ਬੀਬੀ ਜਗੀਰ ਕੌਰ-** ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਚੁਣੇ ਜਾਣ ਮਗਰੋਂ ਬੀਬੀ ਜਗੀਰ ਕੌਰ ਨੇ ਕੌਮੀ ਇਕਜੁਟਤਾ ਦਾ ਸੁਨੇਹਾ ਦਿੰਦਿਆਂ ਕਿਹਾ ਕਿ ਗੁਰੂ ਸਾਹਿਬ ਦੀ ਕਿਰਪਾ ਨਾਲ ਉਹ ਪ੍ਰਧਾਨ ਬਣੇ ਹਨ ਅਤੇ ਉਹ ਕੌਮੀ ਕਾਰਜਾਂ ਅਤੇ ਧਰਮ ਪ੍ਰਚਾਰ ਲਈ ਹਰ ਇਕ ਦਾ ਸਹਿਯੋਗ ਲੈ ਕੇ ਚੱਲਣਗੇ। ਉਨ੍ਹਾਂ ਕਿਹਾ ਕਿ ਸਿੱਖ ਕੌਮ ਦਾ ਇਤਿਹਾਸ ਅਤੇ ਫਲਸਫਾ ਸ਼ਾਨਾਮੱਤਾ ਹੈ, ਜਿਸ ਨੂੰ ਪ੍ਰਚਾਰਨ ਲਈ ਵੱਡੇ ਯਤਨ ਕੀਤੇ ਜਾਣਗੇ। ਉਨ੍ਹਾਂ ਕੌਮੀ ਇਕਜੁਟਤਾ ਨੂੰ ਅਹਿਮ ਦੱਸਦਿਆਂ ਕਿਹਾ ਕਿ ਵਰਤਮਾਨ ਸਮੇਂ ਇਸ ਦੀ ਵੱਡੀ ਜ਼ਰੂਰਤ ਹੈ। ਉਨ੍ਹਾਂ ਕਿਹਾ ਕਿ ਸਮੁੱਚੀ ਸਿੱਖ ਕੌਮ ਇਕ ਪਰਿਵਾਰ ਹੈ, ਜਿਸ ਵਿਚ ਹਰ ਇਕ ਦਾ ਸਤਿਕਾਰ ਕੀਤਾ ਜਾਵੇਗਾ। ਬੀਬੀ ਜਗੀਰ ਕੌਰ ਨੇ ਕਿਹਾ ਕਿ ਮਤਭੇਦ ਭੁਲਾ ਕੇ ਇਕਜੁੱਟਤਾ ਨਾਲ ਹੀ ਪੰਥਕ ਚੁਣੌਤੀਆਂ ਅਤੇ ਸਮੱਸਿਆਵਾਂ ਦਾ ਹੱਲ ਸੰਭਵ ਹੈ ਅਤੇ ਇਸੇ ਦਿਸ਼ਾ ਵਿਚ ਹੀ ਉਹ ਅੱਗੇ ਵਧਣਗੇ। ਉਨ੍ਹਾਂ ਨੇ ਸ਼੍ਰੋਮਣੀ ਕਮੇਟੀ ਦੀ ਪ੍ਰਧਾਨਗੀ ਸੇਵਾ ਲਈ ਭਰੋਸਾ ਪ੍ਰਗਟ ਕਰਨ 'ਤੇ ਸ਼੍ਰੋਮਣੀ ਅਕਾਲੀ ਦਲ ਦੇ ਸਰਪ੍ਰਸਤ ਸ. ਪ੍ਰਕਾਸ਼ ਸਿੰਘ ਬਾਦਲ, ਸ਼੍ਰੋਮਣੀ ਅਕਾਲੀ ਦਲ ਦੇ ਪ੍ਰਧਾਨ ਸ. ਸੁਖਬੀਰ ਸਿੰਘ ਬਾਦਲ ਅਤੇ ਦਲ ਦੇ ਸਮੁੱਚੇ ਆਗੂਆਂ ਦੇ ਨਾਲ-ਨਾਲ ਸ਼੍ਰੋਮਣੀ ਕਮੇਟੀ ਦੇ ਮੈਂਬਰਾਂ ਦਾ ਧੰਨਵਾਦ ਵੀ ਕੀਤਾ। ਬੀਬੀ ਜਗੀਰ ਕੌਰ ਨੇ ਸਿੰਘ ਸਾਹਿਬਾਨ ਦਾ ਵੀ ਵਿਸ਼ੇਸ਼ ਤੌਰ 'ਤੇ ਧੰਨਵਾਦ ਕੀਤਾ।

**ਬੀਬੀ ਜਗੀਰ ਕੌਰ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋ ਕੇ ਕੀਤਾ ਸ਼ੁਕਰਾਨਾ-** ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬਣਨ ਮਗਰੋਂ ਬੀਬੀ ਜਗੀਰ ਕੌਰ ਅਤੇ ਚੁਣੇ ਗਏ ਹੋਰ ਅਹੁਦੇਦਾਰਾਂ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਨਤਮਸਤਕ ਹੋ ਕੇ ਗੁਰੂ ਸਾਹਿਬ ਦਾ ਸ਼ੁਕਰਾਨਾ ਕੀਤਾ, ਜਿਥੇ ਉਨ੍ਹਾਂ ਨੂੰ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਨੇ ਗੁਰੂ ਬਖ਼ਸ਼ਿਸ਼ ਸਿਰੋਪਾਓ ਦਿੱਤੇ। ਉਹ ਸ੍ਰੀ ਅਕਾਲ ਤਖਤ ਸਾਹਿਬ ਵਿਖੇ ਗੁਰੂ ਸਾਹਿਬ ਦਾ ਸ਼ੁਕਰਾਨਾ ਕਰਨ ਲਈ ਵੀ ਗਏ।

**ਸ. ਹਰਜਿੰਦਰ ਸਿੰਘ ਧਾਮੀ ਹੋਣਗੇ ਸ਼੍ਰੋਮਣੀ ਕਮੇਟੀ ਦੇ ਆਨਰੇਰੀ ਮੁੱਖ ਸਕੱਤਰ-**ਸ਼੍ਰੋਮਣੀ ਕਮੇਟੀ ਦੇ ਜਨਰਲ ਇਜਲਾਸ ਦੌਰਾਨ ਇਕ ਵਿਸ਼ੇਸ਼ ਮਤਾ ਪਾਸ ਕਰਦਿਆਂ ਸ. ਹਰਜਿੰਦਰ ਸਿੰਘ ਧਾਮੀ ਨੂੰ ਸ਼੍ਰੋਮਣੀ ਕਮੇਟੀ ਆਨਰੇਰੀ ਮੁੱਖ ਸਕੱਤਰ ਲਗਾਉਣ ਦਾ ਫੈਸਲਾ ਕੀਤਾ ਗਿਆ। ਸ. ਹਰਜਿੰਦਰ ਸਿੰਘ ਧਾਮੀ ਪਿਛਲੇ ਸਾਲ ਦੌਰਾਨ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਰਹੇ ਹਨ। ਐਡਵੋਕੇਟ ਹਰਜਿੰਦਰ ਸਿੰਘ ਧਾਮੀ ਬੀ.ਏ., ਐਲ.ਐਲ.ਬੀ. ਪਾਸ ਹਨ ਅਤੇ ਉਹ ੧੯੯੬ ਤੋਂ ਸ਼੍ਰੋਮਣੀ ਕਮੇਟੀ ਦੇ ਲਗਾਤਾਰ ਮੈਂਬਰ

ਚਲੇ ਆ ਰਹੇ ਹਨ।

**ਜਨਰਲ ਹਾਊਸ ਦੌਰਾਨ ਹਾਜ਼ਰ ਰਹੇ ਮੈਂਬਰ ਸਾਹਿਬਾਨ–** ਪ੍ਰਧਾਨ ਸਮੇਤ ਹੋਰ ਅਹੁਦੇਦਾਰਾਂ ਦੀ ਚੋਣ ਸਮੇਂ ਇਜਲਾਸ ਦੌਰਾਨ ਸ਼੍ਰੋਮਣੀ ਕਮੇਟੀ ਦੇ ੧੪੩ ਮੈਂਬਰ ਹਾਜ਼ਰ ਸਨ। ਇਨ੍ਹਾਂ ਵਿਚ ਬੀਬੀ ਜਗੀਰ ਕੌਰ ਤੋਂ ਇਲਾਵਾ ਜਥੇਦਾਰ ਤੋਤਾ ਸਿੰਘ, ਪ੍ਰੋ. ਕਿਰਪਾਲ ਸਿੰਘ ਬਡੂੰਗਰ, ਸ. ਅਲਵਿੰਦਰਪਾਲ ਸਿੰਘ ਪੱਖੋਕੇ, ਸ. ਦਲਜੀਤ ਸਿੰਘ ਭਿੰਡਰ, ਬੀਬੀ ਹਰਜਿੰਦਰ ਕੌਰ, ਸ. ਅਮਰੀਕ ਸਿੰਘ ਜਨੈਤਪੁਰ, ਸ. ਹਰਪਾਲ ਸਿੰਘ ਪਾਲੀ, ਸ. ਬਲਦੇਵ ਸਿੰਘ ਕਾਇਮਪੁਰ, ਬੀਬੀ ਮਨਜੀਤ ਕੌਰ ਕੰਧੋਲਾ, ਸ. ਹਰਭਜਨ ਸਿੰਘ ਮਸਾਣਾਂ, ਸ. ਭੁਪਿੰਦਰ ਸਿੰਘ ਅਸੰਧ, ਸ. ਬਲਦੇਵ ਸਿੰਘ ਖਾਲਸਾ, ਬੀਬੀ ਅਮਰਜੀਤ ਕੌਰ, ਬਾਬਾ ਗੁਰਮੀਤ ਸਿੰਘ ਤ੍ਰਿਲੋਕੇਵਾਲਾ, ਸ. ਜਗਸੀਰ ਸਿੰਘ ਮਾਂਗੇਆਣਾ, ਸ. ਬਿੱਕਰ ਸਿੰਘ ਚੰਨੂ, ਸ. ਗੁਰਪਾਲ ਸਿੰਘ ਗੋਰਾ, ਬੀਬੀ ਕਿਰਨਵੀਰ ਕੌਰ, ਸ. ਨਵਤੇਜ ਸਿੰਘ ਕਾਉਣੀ, ਸ. ਕੌਰ ਸਿੰਘ, ਬੀਬੀ ਪ੍ਰਮਿੰਦਰ ਕੌਰ, ਸ. ਦਰਸ਼ਨ ਸਿੰਘ ਬਰਾੜ, ਸ. ਪ੍ਰੀਤਮ ਸਿੰਘ ਮਨਸੀਹਾਂ, ਸ. ਦਰਸ਼ਨ ਸਿੰਘ ਸ਼ੇਰਖਾ, ਸ. ਬਲਵਿੰਦਰ ਸਿੰਘ ਭੰਮਾਂ ਲੰਡਾ, ਸ. ਸਤਪਾਲ ਸਿੰਘ ਤਲਵੰਡੀ ਭਾਈ, ਬੀਬੀ ਜਸਵਿੰਦਰ ਕੌਰ ਜੀਰਾ, ਸ. ਗੁਰਮੀਤ ਸਿੰਘ ਬੂਹ, ਸ. ਜੁਗਰਾਜ ਸਿੰਘ ਦੋਧਰ, ਬੀਬੀ ਨਰਿੰਦਰ ਕੌਰ, ਸ. ਗੁਰਮੇਲ ਸਿੰਘ ਸੰਗਤਪੁਰਾ, ਸ. ਸੁਖਹਰਪ੍ਰੀਤ ਸਿੰਘ ਰੋਡੇ, ਸ. ਤਰਸੇਮ ਸਿੰਘ ਰੱਤੀਆ, ਬੀਬੀ ਜਸਵਿੰਦਰ ਕੌਰ, ਬੀਬੀ ਗੁਰਿੰਦਰ ਕੌਰ, ਸ. ਸ਼ੇਰ ਸਿੰਘ ਮੰਡਵਾਲਾ, ਸ. ਫੁੰਮਣ ਸਿੰਘ, ਸ. ਮੇਜਰ ਸਿੰਘ ਮਹਿਰਾਜ, ਬੀਬੀ ਜਸਪਾਲ ਕੌਰ, ਸ. ਅਮਰੀਕ ਸਿੰਘ ਕੋਟਸ਼ਮੀਰ, ਬੀਬੀ ਜੋਗਿੰਦਰ ਕੌਰ, ਸ. ਮੋਹਨ ਸਿੰਘ ਬੰਗੀ, ਸ. ਗੁਰਤੇਜ ਸਿੰਘ ਢੱਡੇ, ਸ. ਸੁਰਜੀਤ ਸਿੰਘ, ਮਾਸਟਰ ਮਿੱਠੂ ਸਿੰਘ, ਬਾਬਾ ਬੂਟਾ ਸਿੰਘ, ਸ. ਗੁਰਪ੍ਰੀਤ ਸਿੰਘ ਝੱਬਰ, ਬੀਬੀ ਜਸਵੀਰ ਕੌਰ, ਬੀਬੀ ਪਰਮਜੀਤ ਕੌਰ, ਸ. ਇੰਦਰਮੋਹਨ ਸਿੰਘ, ਬੀਬੀ ਜਸਪਾਲ ਕੌਰ, ਭਾਈ ਗੋਬਿੰਦ ਸਿੰਘ ਲੌਂਗੋਵਾਲ, ਸ. ਮਲਕੀਤ ਸਿੰਘ ਚੰਗਾਲ, ਸ. ਪਰਮਜੀਤ ਸਿੰਘ ਖਾਲਸਾ, ਸ. ਬਲਦੇਵ ਸਿੰਘ ਚੂੰਘਾ, ਸੰਤ ਬਲਬੀਰ ਸਿੰਘ ਘੁੰਨਸ, ਬੀਬੀ ਸ਼ਰਨਜੀਤ ਕੌਰ, ਸ. ਜੈਪਾਲ ਸਿੰਘ ਮੰਡੀਆ, ਸ. ਭੁਪਿੰਦਰ ਸਿੰਘ ਭਲਵਾਨ, ਸ. ਹਰਦੇਵ ਸਿੰਘ ਰੋਗਲਾ, ਬੀਬੀ ਮਲਕੀਤ ਕੌਰ ਕਮਾਲਪੁਰ, ਸ. ਨਿਰਮਲ ਸਿੰਘ ਹਰਿਆਓ, ਸ. ਕੁਲਦੀਪ ਸਿੰਘ ਨੱਸੂਪੁਰ, ਬੀਬੀ ਹਰਦੀਪ ਕੌਰ, ਸ. ਸਤਵਿੰਦਰ ਸਿੰਘ ਟੌਹੜਾ, ਸ. ਜਰਨੈਲ ਸਿੰਘ, ਸ. ਸਵਿੰਦਰ ਸਿੰਘ ਸਭਰਵਾਲ, ਸ. ਜਸਮੇਲ ਸਿੰਘ ਲਾਛੜੂ, ਬੀਬੀ ਕੁਲਦੀਪ ਕੌਰ ਟੌਹੜਾ, ਸ. ਨਿਰਮੈਲ ਸਿੰਘ ਜੌਲਾਂ, ਸ. ਸੁਰਜੀਤ ਸਿੰਘ ਗੜ੍ਹੀ, ਸ. ਗੁਰਪ੍ਰੀਤ ਸਿੰਘ, ਸ. ਰਣਧੀਰ ਸਿੰਘ ਚੀਮਾਂ, ਸ. ਅਵਤਾਰ ਸਿੰਘ ਰਿਆ, ਸ. ਰਵਿੰਦਰ ਸਿੰਘ ਖ਼ਾਲਸਾ, ਸ. ਦਵਿੰਦਰ ਸਿੰਘ ਖੱਟੜਾ, ਸ. ਰਘਬੀਰ ਸਿੰਘ ਸਹਾਰਨਮਾਜਰਾ, ਸ. ਚਰਨ ਸਿੰਘ ਆਲਮਗੀਰ, ਸ. ਹਰਪਾਲ ਸਿੰਘ ਜੱਲਾ, ਸ. ਹਰਪ੍ਰੀਤ ਸਿੰਘ ਗਰਚਾ, ਸ. ਜਗਜੀਤ ਸਿੰਘ ਤਲਵੰਡੀ, ਸ. ਗੁਰਚਰਨ ਸਿੰਘ ਗਰੇਵਾਲ, ਸ. ਜਸਵੰਤ ਸਿੰਘ ਪੁੜੈਣ, ਸ. ਬਲਵਿੰਦਰ ਸਿੰਘ ਬੈਂਸ, ਬੀਬੀ ਰਜਿੰਦਰ ਕੌਰ, ਸ. ਰਣਜੀਤ ਸਿੰਘ ਮੰਗਲੀ, ਸ. ਸਰਬੰਸ ਸਿੰਘ ਮਾਣਕੀ, ਸ. ਮਹਿੰਦਰ ਸਿੰਘ, ਸ. ਗੁਰਬਖ਼ਸ ਸਿੰਘ ਖ਼ਾਲਸਾ, ਸ. ਬਲਦੇਵ ਸਿੰਘ ਕਲਿਆਣ, ਸ. ਪਰਮਜੀਤ ਸਿੰਘ ਰਾਏਪੁਰ, ਬੀਬੀ ਦਵਿੰਦਰ ਕੌਰ ਕਾਲੜਾ, ਸ. ਕੁਲਵੰਤ ਸਿੰਘ ਮੰਨਣ, ਸ. ਰਣਜੀਤ ਸਿੰਘ ਕਾਹਲੋਂ, ਬੀਬੀ ਗੁਰਮੀਤ ਕੌਰ ਭੂੰਗਾ ਲੰਬਾਣਾ, ਸ. ਸਰਵਣ ਸਿੰਘ ਕੁਲਾਰ, ਬੀਬੀ ਗੁਰਪ੍ਰੀਤ ਕੌਰ, ਸ. ਜਰਨੈਲ ਸਿੰਘ ਡੋਗਰਾਂਵਾਲਾ, ਸ. ਬਲਜੀਤ ਸਿੰਘ ਜਲਾਲਉਸਮਾ, ਸ. ਅਮਰਜੀਤ ਸਿੰਘ ਭਲਾਈਪੁਰ, ਸ. ਗੁਰਬਚਨ ਸਿੰਘ ਕਰਮੂੰਵਾਲਾ, ਸ. ਖੁਸ਼ਵਿੰਦਰ ਸਿੰਘ ਭਾਟੀਆ, ਬੀਬੀ ਹਰਜਿੰਦਰ ਕੌਰ, ਭਾਈ ਮਨਜੀਤ ਸਿੰਘ, ਸ. ਨਿਰਮਲ ਸਿੰਘ ਨੌਸ਼ਹਿਰਾ ਢਾਲਾ, ਸ. ਮੰਗਵਿੰਦਰ ਸਿੰਘ ਖਾਪੜਖੇੜੀ, ਸ. ਗੁਰਿੰਦਰਪਾਲ ਸਿੰਘ ਰਣੀਕੇ, ਸ. ਹਰਜਾਪ ਸਿੰਘ ਸੁਲਤਾਨਵਿੰਡ, ਭਾਈ ਰਜਿੰਦਰ ਸਿੰਘ ਮਹਿਤਾ, ਸ. ਬਾਵਾ ਸਿੰਘ ਗੁਮਾਨਪੁਰਾ, ਬੀਬੀ ਕਿਰਨਜੋਤ ਕੌਰ, ਸ. ਸੁਰਜੀਤ ਸਿੰਘ ਭਿੱਟੇਵਡ, ਬੀਬੀ ਬਲਵਿੰਦਰ ਕੌਰ ਲੋਪੋਕੇ, ਸ. ਅਮਰੀਕ ਸਿੰਘ ਵਿਛੋਆ, ਸ. ਜੋਧ ਸਿੰਘ ਸਮਰਾ,

ਬੀਬੀ ਸਵਰਨ ਕੌਰ ਤੇੜਾ, ਸ. ਅਮਰਜੀਤ ਸਿੰਘ ਬੰਡਾਲਾ, ਸ. ਬਿਕਰਮਜੀਤ ਸਿੰਘ ਕੋਟਲਾ, ਸ. ਭਗਵੰਤ ਸਿੰਘ ਸਿਆਲਕਾ, ਸ. ਸੁਰਜੀਤ ਸਿੰਘ ਤੁਗਲਵਾਲਾ, ਸ. ਗੁਰਿੰਦਰਪਾਲ ਸਿੰਘ ਗੋਰਾ, ਸ. ਗੁਰਨਾਮ ਸਿੰਘ ਜੱਸਲ, ਸ. ਅਮਰੀਕ ਸਿੰਘ ਸ਼ਾਹਪੁਰ, ਬੀਬੀ ਜੋਗਿੰਦਰ ਕੌਰ, ਬੀਬੀ ਜਸਵੀਰ ਕੌਰ ਜੱਫਰਵਾਲ, ਸ. ਰਵਿੰਦਰ ਸਿੰਘ ਚੱਕ, ਸ. ਹਰਜਿੰਦਰ ਸਿੰਘ ਧਾਮੀ, ਸ. ਸੁਰਿੰਦਰ ਸਿੰਘ ਠੇਕੇਦਾਰ, ਸ. ਜੰਗਬਹਾਦਰ ਸਿੰਘ ਰਾਏ, ਬੀਬੀ ਰਣਜੀਤ ਕੌਰ, ਸ. ਅਮਰਜੀਤ ਸਿੰਘ ਚਾਵਲਾ, ਸ. ਅਜਮੇਰ ਸਿੰਘ ਖੇੜਾ, ਸ. ਚਰਨਜੀਤ ਸਿੰਘ ਕਾਲੇਵਾਲ, ਬੀਬੀ ਪਰਮਜੀਤ ਕੌਰ ਲਾਂਡਰਾਂ, ਸ. ਕਰਨੈਲ ਸਿੰਘ ਪੰਜੋਲੀ, ਭਾਈ ਰਾਮ ਸਿੰਘ, ਸ. ਜਗਤਾਰ ਸਿੰਘ, ਸ. ਸੁਰਜੀਤ ਸਿੰਘ ਕੰਗ, ਸ. ਹਰਭਜਨ ਸਿੰਘ ਚੀਮਾ, ਸ. ਚਰਨਜੀਤ ਸਿੰਘ ਜੱਸੋਵਾਲ, ਸ. ਸੁਖਮੀਤ ਸਿੰਘ, ਸ. ਗੁਰਿੰਦਰ ਸਿੰਘ ਬਾਵਾ, ਸ. ਪ੍ਰਿਤਪਾਲ ਸਿੰਘ ਮੌਜੂਦ ਸਨ। ੨੭ ਨਵੰਬਰ

# ਸ਼੍ਰੋਮਣੀ ਕਮੇਟੀ ਦੇ ਜਨਰਲ ਇਜਲਾਸ ਦੌਰਾਨ ਪਾਸ ਕੀਤੇ ਗਏ ਅਹਿਮ ਮਤੇ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਹੋਏ ਜਨਰਲ ਇਜਲਾਸ ਦੌਰਾਨ ਸਿੱਖ ਸਰੋਕਾਰਾਂ ਨਾਲ ਸਬੰਧਤ ਅਹਿਮ ਮਤੇ ਪਾਸ ਕੀਤੇ ਗਏ। ਪ੍ਰਧਾਨ ਬਣਨ ਮਗਰੋਂ ਬੀਬੀ ਜਗੀਰ ਕੌਰ ਵੱਲੋਂ ਪੇਸ਼ ਕੀਤੇ ਗਏ ਮਤਿਆਂ ਵਿਚ ਸ਼੍ਰੋਮਣੀ ਕਮੇਟੀ ਦੀ ਸਥਾਪਨਾ ਦੇ ਸੌ ਸਾਲ ਪੂਰੇ ਹੋਣ 'ਤੇ ਸੰਸਥਾ ਦੀ ਸਥਾਪਨਾ ਤੋਂ ਲੈ ਕੇ ਹੁਣ ਤੱਕ ਸਮੇਂ-ਸਮੇਂ ਯੋਗਦਾਨ ਪਾਉਣ ਵਾਲੀਆਂ ਸ਼ਖ਼ਸੀਅਤਾਂ ਨੂੰ ਸਤਿਕਾਰ ਭੇਟ ਕਰਨ ਸਮੇਤ ਸਿੱਖ ਪਛਾਣ, ਬੰਦੀ ਸਿੰਘਾਂ ਦੀ ਰਿਹਾਈ, ੧੯੮੪ ਦੇ ਸਿੱਖ ਕਤਲੇਆਮ ਦੇ ਦੋਸ਼ੀਆਂ ਨੂੰ ਸਜ਼ਾਵਾਂ ਆਦਿ ਨਾਲ ਸਬੰਧਤ ਮਤੇ ਸ਼ਾਮਲ ਹਨ, ਜਿਨ੍ਹਾਂ ਨੂੰ ਜੈਕਾਰਿਆਂ ਦੀ ਗੂੰਜ ਵਿਚ ਪ੍ਰਵਾਨਗੀ ਦਿੱਤੀ ਗਈ।

ਸ਼੍ਰੋਮਣੀ ਕਮੇਟੀ ਦੀ ਸਥਾਪਨਾ ਸ਼ਤਾਬਦੀ ਨਾਲ ਸਬੰਧਤ ਮਤੇ ਵਿਚ ਜਿਥੇ ਸੰਸਥਾ ਨੂੰ ਬਣਾਉਣ ਲਈ ਯੋਗਦਾਨ ਪਾਉਣ ਵਾਲੀਆਂ ਸ਼ਖ਼ਸੀਅਤਾਂ ਨੂੰ ਸਤਿਕਾਰ ਭੇਟ ਕੀਤਾ ਗਿਆ, ਉਥੇ ਹੀ ਸੌ ਸਾਲਾਂ ਦੇ ਸਫ਼ਰ ਦੌਰਾਨ ਸੰਸਥਾ ਦੀਆਂ ਪ੍ਰਾਪਤੀਆਂ ਦਾ ਜ਼ਿਕਰ ਕਰਦਿਆਂ ੧੭ ਨਵੰਬਰ ੨੦੨੦ ਨੂੰ ਸ਼ਤਾਬਦੀ ਸਮਾਗਮ 'ਚ ਪੁੱਜੀਆਂ ਜਥੇਬੰਦੀਆਂ ਅਤੇ ਪ੍ਰਤੀਨਿਧ ਸ਼ਖ਼ਸੀਅਤਾਂ ਦੇ ਨਾਲ-ਨਾਲ ਸੰਗਤਾਂ ਦਾ ਧੰਨਵਾਦ ਕੀਤਾ ਗਿਆ।

ਜਨਰਲ ਇਜਲਾਸ ਦੌਰਾਨ ਪਾਸ ਕੀਤੇ ਗਏ ਇਕ ਮਤੇ ਵਿਚ ਨੌਵੇਂ ਪਾਤਸ਼ਾਹ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਦੇ ਮਨਾਏ ਜਾ ਰਹੇ ੪੦੦ ਸਾਲਾ ਪ੍ਰਕਾਸ਼ ਗੁਰਪੁਰਬ ਮੌਕੇ ਉਨ੍ਹਾਂ ਦੇ ਨਾਂ 'ਤੇ ਯੂਨੀਵਰਸਿਟੀ ਸਥਾਪਤ ਕਰਨ ਦੀ ਭਾਰਤ ਸਰਕਾਰ ਪਾਸੋਂ ਮੰਗ ਕੀਤੀ ਗਈ। ਇਸ ਤੋਂ ਇਲਾਵਾ ਮਤੇ ਰਾਹੀਂ ਕੇਂਦਰ ਸਰਕਾਰ ਨੂੰ ਅਪੀਲ ਕੀਤੀ ਗਈ ਕਿ ਦੇਸ਼ ਭਰ ਅੰਦਰ ਪਹਿਲਾਂ ਚੱਲ ਰਹੀਆਂ ਯੂਨੀਵਰਸਿਟੀਆਂ ਵਿਚ ਨੌਵੇਂ ਪਾਤਸ਼ਾਹ ਜੀ ਦੇ ਨਾਂ 'ਤੇ ਚੇਅਰ ਸਥਾਪਿਤ ਕੀਤੀਆਂ ਜਾਣ।

ਇਸੇ ਤਰ੍ਹਾਂ ਇਕ ਮਤੇ ਵਿਚ ਸੰਨ ੨੦੧੪ ਦੀ ਤਤਕਾਲੀ ਹਰਿਆਣਾ ਸਰਕਾਰ ਵੱਲੋਂ ਸ਼੍ਰੋਮਣੀ ਕਮੇਟੀ ਨੂੰ ਕਮਜ਼ੋਰ ਕਰਨ ਲਈ ਵੱਖਰੀ ਹਰਿਆਣਾ ਸਿੱਖ ਗੁਰਦੁਆਰਾ ਪ੍ਰਬੰਧਕ ਕਮੇਟੀ ਬਣਾਉਣ ਦੀ ਨਿੰਦਾ ਕਰਦਿਆਂ ਕਾਂਗਰਸ ਦੇ ਇਸ ਯਤਨ ਨੂੰ ਸਿੱਖ ਵਿਰੋਧੀ ਕਰਾਰ ਦਿੱਤਾ ਗਿਆ। ਮਤੇ ਰਾਹੀਂ ਭਾਰਤ ਸਰਕਾਰ ਨੂੰ ਅਪੀਲ ਕੀਤੀ ਗਈ ਕਿ ਗੈਰ ਸੰਵਿਧਾਨਕ ਅਤੇ ਅਨਿਆਂ-ਪੂਰਨ ਹਰਿਆਣਾ ਕਮੇਟੀ ਨੂੰ ਰੱਦ ਕਰਨ ਦੀ ਕਾਰਵਾਈ ਕੀਤੀ ਜਾਵੇ। ਇਹ ਵਚਨਬੱਧਤਾ ਵੀ ਪ੍ਰਗਟਾਈ ਗਈ ਕਿ ਸਿੱਖ ਸੰਸਥਾ ਨੂੰ ਤੋੜਨ ਵਾਲੀਆਂ ਚਾਲਾਂ ਨੂੰ ਕਦੀ ਵੀ ਸਫ਼ਲ ਨਹੀਂ ਹੋਣ ਦਿੱਤਾ ਜਾਵੇਗਾ।

ਜਨਰਲ ਇਜਲਾਸ ਸਮੇਂ ਸਿੱਖ ਪਛਾਣ ਨਾਲ ਸਬੰਧਤ ਇਕ ਮਤੇ ਵਿਚ ਆਪਣੇ ਹੀ ਦੇਸ਼ ਭਾਰਤ

ਅੰਦਰ ਸਿੱਖ ਕੌਮ ਦੀ ਨਿਆਰੀ ਅਤੇ ਵੱਖਰੀ ਪਛਾਣ ਉੱਪਰ ਕੀਤੇ ਜਾਂਦੇ ਸਵਾਲਾਂ ਦੇ ਨਾਲ-ਨਾਲ ਵਿਦੇਸ਼ਾਂ ਅੰਦਰ ਸਿੱਖਾਂ 'ਤੇ ਹੁੰਦੇ ਨਸਲੀ ਹਮਲਿਆਂ ਦੀ ਨਿੰਦਾ ਕਰਦਿਆਂ ਭਾਰਤ ਸਰਕਾਰ ਪਾਸੋਂ ਦੇਸ਼ ਦੇ ਨਾਲ-ਨਾਲ ਵਿਦੇਸ਼ਾਂ ਅੰਦਰ ਇਸ ਵਰਤਾਰੇ ਨੂੰ ਰੋਕਣ ਲਈ ਬਣਦੀ ਕਾਰਵਾਈ ਕਰਨ ਦੀ ਮੰਗ ਕੀਤੀ ਗਈ। ਇਸ ਤੋਂ ਇਲਾਵਾ ਇਕ ਹੋਰ ਮਤ ਰਾਹੀਂ ਸ਼ੋਸ਼ਲ ਮੀਡੀਏ 'ਤੇ ਸਿੱਖ ਗੁਰੂ ਸਾਹਿਬਾਨ, ਸਿੱਖ ਸ਼ਹੀਦਾਂ, ਇਤਿਹਾਸ ਅਤੇ ਸਿੱਖ ਸਿਧਾਂਤਾਂ ਵਿਰੁੱਧ ਪਾਈ ਜਾਂਦੀ ਸਮੱਗਰੀ ਦੇ ਰੁਝਾਨ ਦੀ ਨਿੰਦਾ ਕਰਦਿਆਂ ਭਾਰਤ ਅਤੇ ਸੂਬਾ ਸਰਕਾਰਾਂ ਪਾਸੋਂ ਅਜਿਹਾ ਕਰਨ ਵਾਲਿਆਂ ਖਿਲਾਫ਼ ਸਖ਼ਤ ਕਾਰਵਾਈ ਦੀ ਮੰਗ ਕੀਤੀ ਗਈ। ਕਿਹਾ ਗਿਆ ਕਿ ਕੁਝ ਸ਼ਰਾਰਤੀ ਅਨਸਰ ਅਤੇ ਸਿੱਖੀ ਦੀ ਚੜ੍ਹਦੀ ਕਲਾ ਤੋਂ ਭੈ-ਭੀਤ ਲੋਕ ਸੋਸ਼ਲ ਮੀਡੀਆ 'ਤੇ ਜਾਣਬੁਝ ਕੇ ਸਿੱਖ ਵਿਰੋਧੀ ਟਿੱਪਣੀਆਂ ਕਰਦੇ ਹਨ, ਇਸ ਨਾਲ ਸਿੱਖ ਸੰਗਤਾਂ ਦੀਆਂ ਭਾਵਨਾਵਾਂ ਨੂੰ ਠੇਸ ਪੁੱਜਦੀ ਹੈ। ਅਜਿਹਾ ਕਰਨ ਵਾਲੇ ਅਨਸਰਾਂ ਨੂੰ ਨੱਥ ਪਾਈ ਜਾਣੀ ਜ਼ਰੂਰੀ ਹੈ, ਇਸ ਲਈ ਅਜਿਹੇ ਮਾਮਲਿਆਂ ਵਿਚ ਮਿਸਾਲੀ ਸਜ਼ਾਵਾਂ ਨਿਰਧਾਰਤ ਕੀਤੀਆਂ ਜਾਣ, ਤਾਂ ਜੋ ਕੋਈ ਵੀ ਕਿਸੇ ਦੀਆਂ ਧਾਰਮਿਕ ਭਾਵਨਾਵਾਂ ਨੂੰ ਸੱਟ ਮਾਰਨ ਦੀ ਹਿੰਮਤ ਨਾ ਕਰੇ।

ਇਕ ਹੋਰ ਮਤੇ ਰਾਹੀਂ ੧੯੮੪ ਦੀ ਸਿੱਖ ਨਸਲਕੁਸ਼ੀ ਦੀ ਸਖ਼ਤ ਸ਼ਬਦਾਂ ਵਿਚ ਨਿਖੇਧੀ ਕਰਦਿਆਂ ਸਿੱਖ ਕਤਲੇਆਮ ਦੇ ਦੋਸ਼ੀਆਂ ਨੂੰ ਸਖ਼ਤ ਸਜ਼ਾਵਾਂ ਦੇਣ ਦੀ ਮੰਗ ਕੀਤੀ ਗਈ। ਕਿਹਾ ਗਿਆ ਕਿ ਕਾਂਗਰਸ ਦੀ ਅਗਵਾਈ ਵਾਲੀ ਤਤਕਾਲੀ ਕੇਂਦਰ ਸਰਕਾਰ ਵੱਲੋਂ ਕੀਤੀ ਸਿੱਖ ਨਸਲਕੁਸ਼ੀ ਦੇ ਪੀੜਤਾਂ ਨੂੰ ੩੬ ਸਾਲਾਂ ਦਾ ਸਮਾਂ ਬੀਤਣ ਬਾਅਦ ਵੀ ਅਜੇ ਤੀਕ ਇਨਸਾਫ਼ ਨਹੀਂ ਮਿਲਿਆ। ਇਸ ਸਬੰਧ ਵਿਚ ਕਈ ਕਮਿਸ਼ਨ ਗਠਿਤ ਕੀਤੇ ਗਏ, ਪਰੰਤੂ ਅਜੇ ਤੱਕ ਦੋਸ਼ੀ ਅਜ਼ਾਦ ਘੁੰਮ ਰਹੇ ਹਨ। ਭਾਵੇਂ ਬੀਤੇ ਸਮੇਂ ਸਿੱਖ ਕੌਮ ਦੇ ਯਤਨਾਂ ਸਦਕਾ ਕੁਝ ਇਕ ਦੋਸ਼ੀਆਂ ਨੂੰ ਸਲਾਖ਼ਾਂ ਪਿੱਛੇ ਭੇਜਿਆ ਗਿਆ, ਪਰੰਤੂ ਜਿੰਨਾ ਚਿਰ ਹਰ ਦੋਸ਼ੀ ਨੂੰ ਸਜ਼ਾ ਨਹੀਂ ਮਿਲਦੀ, ਓਨੀ ਦੇਰ ਪੀੜਤ ਸਿੱਖ ਪਰਿਵਾਰਾਂ ਦੇ ਹਿਰਦੇ ਸ਼ਾਂਤ ਨਹੀਂ ਹੋਣਗੇ।

ਵੱਖ-ਵੱਖ ਥਾਵਾਂ 'ਤੇ ਸ਼ਰਾਰਤੀ ਅਨਸਰਾਂ ਵੱਲੋਂ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਕੀਤੀ ਗਈ ਬੇਅਦਬੀ ਦੀਆਂ ਘਟਨਾਵਾਂ 'ਤੇ ਵੀ ਇਕ ਮਤੇ ਰਾਹੀਂ ਗਹਿਰੇ ਦੁੱਖ ਦਾ ਇਜਹਾਰ ਕੀਤਾ ਗਿਆ। ਚਿੰਤਾ ਪ੍ਰਗਟ ਕੀਤੀ ਗਈ ਕਿ ਵੱਖ-ਵੱਖ ਥਾਵਾਂ 'ਤੇ ਬੇਅਦਬੀ ਦੀਆਂ ਘਟਨਾਵਾਂ ਰੁਕ ਨਹੀਂ ਰਹੀਆਂ। ਇਸ ਮਤੇ ਰਾਹੀਂ ਸਰਕਾਰਾਂ ਨੂੰ ਅਪੀਲ ਕੀਤੀ ਗਈ ਕਿ ਸਮੁੱਚੀ ਮਾਨਵਤਾ ਦੇ ਸਰਬਸਾਂਝੇ ਰਹਿਬਰ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਬੇਅਦਬੀ ਕਰਨ ਵਾਲੇ ਲੋਕਾਂ ਨੂੰ ਬਖ਼ਸ਼ਿਆ ਨਾ ਜਾਵੇ। ਇਹ ਵੀ ਮੰਗ ਕੀਤੀ ਗਈ ਕਿ ਪਾਵਨ ਧਾਰਮਿਕ ਗ੍ਰੰਥਾਂ ਦੀ ਬੇਅਦਬੀ ਕਰਨ ਵਾਲੇ ਅਨਸਰਾਂ ਨੂੰ ਸਖ਼ਤ ਤੋਂ ਸਖ਼ਤ ਸਜ਼ਾਵਾਂ ਦੇਣ ਲਈ ਕਾਨੂੰਨ ਵਿਚ ਸੋਧ ਕੀਤੀ ਜਾਵੇ।

ਜਨਰਲ ਇਜਲਾਸ ਵਿਚ ਪਾਸ ਕੀਤੇ ਗਏ ਇਕ ਮਤੇ ਰਾਹੀਂ ਪਾਕਿਸਤਾਨ ਸਥਿਤ ਗੁਰਦੁਆਰਾ ਸ੍ਰੀ ਕਰਤਾਰਪੁਰ ਸਾਹਿਬ ਦੇ ਵਕਤੀ ਤੌਰ 'ਤੇ ਬੰਦ ਕੀਤੇ ਗਏ ਲਾਂਘੇ ਨੂੰ ਤੁਰੰਤ ਖੋਲ੍ਹਣ ਦੀ ਭਾਰਤ ਸਰਕਾਰ ਨੂੰ ਅਪੀਲ ਕੀਤੀ ਗਈ। ਮਤੇ ਵਿਚ ਕਿਹਾ ਗਿਆ ਕਿ ਇਸ ਪਾਵਨ ਅਸਥਾਨ ਨਾਲ ਸੰਗਤਾਂ ਦੀਆਂ ਭਾਵਨਾਵਾਂ ਜੁੜੀਆਂ ਹੋਈਆਂ ਹਨ, ਜਿਸ ਦੀ ਕੇਂਦਰ ਸਰਕਾਰ ਕਦਰ ਕਰੇ। ਇਹ ਵੀ ਕਿਹਾ ਗਿਆ ਕਿ ਕਰਤਾਰਪੁਰ ਸਾਹਿਬ ਦੇ ਦਰਸ਼ਨ ਕਰਨ ਜਾਣ ਵਾਲੀਆਂ ਸੰਗਤਾਂ ਲਈ ਪਾਸਪੋਰਟ ਦੀ ਸ਼ਰਤ ਖ਼ਤਮ ਕੀਤੀ ਜਾਵੇ ਅਤੇ ਸ਼ਰਧਾਲੂਆਂ ਲਈ ਪ੍ਰਕਿਰਿਆ ਵੀ ਸਰਲ ਬਣਾਈ ਜਾਵੇ।

ਕੇਂਦਰ ਸਰਕਾਰ ਵੱਲੋਂ ਪਾਸ ਕੀਤੇ ਗਏ ਕਿਸਾਨ ਵਿਰੋਧੀ ਕਾਲੇ ਕਾਨੂੰਨਾਂ ਦੀ ਸਖ਼ਤ ਨਿੰਦਾ ਕਰਦਿਆਂ ਇਹ ਕਾਨੂੰਨ ਵਾਪਸ ਲੈਣ ਦੀ ਇਕ ਮਤੇ ਰਾਹੀਂ ਮੰਗ ਕੀਤੀ ਗਈ। ਸ਼੍ਰੋਮਣੀ ਕਮੇਟੀ ਵੱਲੋਂ ਕਿਸਾਨੀ ਸੰਘਰਸ਼ ਦੀ ਪੁਰਜ਼ੋਰ ਹਮਾਇਤ ਕਰਦਿਆਂ ਕਿਹਾ ਗਿਆ ਕਿ ਕਿਸਾਨ ਵਿਰੋਧੀ ਕੇਂਦਰ ਸਰਕਾਰ ਦਾ

ਅੜੀਅਲ ਵਤੀਰਾ ਕਿਸਾਨਾਂ ਦੇ ਨਾਲ-ਨਾਲ ਦੇਸ਼ ਦੇ ਭਵਿੱਖ ਲਈ ਵੀ ਠੀਕ ਨਹੀਂ ਹੈ। ਕਿਸਾਨ ਵਿਰੋਧੀ ਕਾਨੂੰਨ ਤੁਰੰਤ ਵਾਪਸ ਲਏ ਜਾਣ। ਇਸ ਮਤੇ ਰਾਹੀਂ ਦਿੱਲੀ ਜਾ ਰਹੇ ਪੰਜਾਬ ਦੇ ਕਿਸਾਨਾਂ ਨੂੰ ਹਰਿਆਣਾ ਸਰਕਾਰ ਵੱਲੋਂ ਰੋਕਣ ਲਈ ਅਪਣਾਏ ਤਾਨਾਸ਼ਾਹੀ ਰਵੱਈਏ ਦੀ ਵੀ ਕਰੜੀ ਨਿੰਦਾ ਕੀਤੀ ਗਈ।

ਸ਼੍ਰੋਮਣੀ ਕਮੇਟੀ ਦੇ ਜਨਰਲ ਇਜਲਾਸ ਦੌਰਾਨ ਦੇਸ਼ ਦੀਆਂ ਵੱਖ-ਵੱਖ ਜ਼ੇਲ੍ਹਾਂ ਵਿਚ ਲੰਮੇ ਸਮੇਂ ਤੋਂ ਨਜ਼ਰਬੰਦ ਸਿੱਖਾਂ ਦੀ ਰਿਹਾਈ ਲਈ ਭਾਰਤ ਸਰਕਾਰ ਅਤੇ ਵੱਖ-ਵੱਖ ਰਾਜ ਸਰਕਾਰਾਂ ਨੂੰ ਜ਼ੋਰਦਾਰ ਅਪੀਲ ਕੀਤੀ ਗਈ। ਮਤੇ ਵਿਚ ਕਿਹਾ ਗਿਆ ਕਿ ਟਾਡਾ ਅਤੇ ਹੋਰ ਕਾਲੇ ਕਾਨੂੰਨਾਂ ਅਧੀਨ ਸਿੱਖ ਕੈਦੀ ਦੇਸ਼ ਦੀਆਂ ਵੱਖ-ਵੱਖ ਜ਼ੇਲ੍ਹਾਂ ਅੰਦਰ ਆਪਣੇ ਜੀਵਨ ਦਾ ਵੱਡਮੁੱਲਾ ਸਮਾਂ ਬਿਤਾ ਚੁੱਕੇ ਹਨ, ਪਰੰਤੂ ਸਰਕਾਰਾਂ ਦੇ ਬੇਰੁਖ਼ੀ ਕਾਰਨ ਸਜ਼ਾਵਾਂ ਪੂਰੀਆਂ ਹੋਣ ਦੇ ਬਾਵਜੂਦ ਵੀ ਇਨ੍ਹਾਂ ਨੂੰ ਰਿਹਾਅ ਨਹੀਂ ਕੀਤਾ ਜਾ ਰਿਹਾ। ਸ੍ਰੀ ਗੁਰੂ ਨਾਨਕ ਦੇਵ ਜੀ ਦੇ ੫੫੦ ਸਾਲਾ ਪ੍ਰਕਾਸ਼ ਪੁਰਬ ਮੌਕੇ ਸਿੱਖ ਕੈਦੀਆਂ ਦੀ ਰਿਹਾਈ ਲਈ ਭਾਰਤ ਸਰਕਾਰ ਵੱਲੋਂ ਐਲਾਨ ਕੀਤਾ ਗਿਆ ਸੀ, ਪਰੰਤੂ ਕੁਝ ਇਕ ਸਿੱਖ ਕੈਦੀਆਂ ਨੂੰ ਹੀ ਰਾਹਤ ਦਿੱਤੀ ਗਈ। ਜਨਰਲ ਇਜਲਾਸ ਨੇ ਮੰਗ ਕੀਤੀ ਕਿ ਭਾਰਤ ਸਰਕਾਰ ਆਪਣੇ ਫੈਸਲੇ ਨੂੰ ਪੂਰਨ ਰੂਪ ਵਿਚ ਲਾਗੂ ਕਰੇ।

ਇਕ ਮਤੇ ਰਾਹੀਂ ਸਿੱਖ ਬੱਚਿਆਂ ਨੂੰ ਸਿੱਖੀ ਦੇ ਗੌਰਵ ਦਾ ਪ੍ਰਤੀਕ ਦਸਤਾਰ ਨਾਲ ਜੋੜਨ ਲਈ ਸਿੱਖ ਜਗਤ ਨੂੰ ਅਪੀਲ ਕੀਤੀ ਗਈ। ਮਤੇ ਵਿਚ ਕਿਹਾ ਗਿਆ ਕਿ ਸ੍ਰੀ ਅਨੰਦਪੁਰ ਸਾਹਿਬ ਦੀ ਧਰਤੀ 'ਤੇ ਦਸਵੇਂ ਪਾਤਸ਼ਾਹ ਜੀ ਦੇ ਛੋਟੇ ਸਾਹਿਬਜ਼ਾਦੇ ਬਾਬਾ ਫ਼ਤਹਿ ਸਿੰਘ ਨੇ ਛੋਟੀ ਉਮਰੇ ਆਪਣੇ ਸੀਸ 'ਤੇ ਦੁਮਾਲਾ ਸਜਾ ਕੇ ਸਿੱਖ ਬੱਚਿਆਂ ਲਈ ਪੂਰਨੇ ਪਾਏ। ਇਸ ਤੋਂ ਪ੍ਰੇਰਣਾ ਲੈਂਦਿਆਂ ਹਰ ਸਿੱਖ ਮਾਤਾ-ਪਿਤਾ ਆਪਣੇ ਬੱਚਿਆਂ ਨੂੰ ਦਸਤਾਰ ਸਜਾਉਣ ਲਈ ਪ੍ਰੇਰਿਤ ਕਰਨ ਅਤੇ ਸਿੱਖ ਰਵਾਇਤ ਅਨੁਸਾਰ ਦਸਤਾਰਬੰਦੀ ਕਰਕੇ ਬੱਚਿਆਂ ਨੂੰ ਪੱਕੇ ਤੌਰ 'ਤੇ ਸਿੱਖ ਗੌਰਵ ਦਸਤਾਰ ਨਾਲ ਜੋੜਨ। ਸਮੂਹ ਜਥੇਬੰਦੀਆਂ, ਗੁਰਦੁਆਰਾ ਕਮੇਟੀਆਂ, ਸਿੰਘ ਸਭਾਵਾਂ, ਸਿੱਖ ਸੁਸਾਇਟੀਆਂ, ਸੰਪਰਦਾਵਾਂ ਤੇ ਨਿਹੰਗ ਸਿੰਘ ਜਥੇਬੰਦੀਆਂ ਨੂੰ ਵੀ ਅਪੀਲ ਕੀਤੀ ਗਈ ਕਿ ਉਹ ਸੰਗਤਾਂ ਇਸ ਸਬੰਧ ਵਿਚ ਵੱਧ ਤੋਂ ਵੱਧ ਪ੍ਰੇਰਿਤ ਕਰਨ।

ਇਸ ਦੇ ਨਾਲ ਹੀ ਸ੍ਰੀ ਗੁਰੂ ਨਾਨਕ ਦੇਵ ਜੀ ਨਾਲ ਸਬੰਧਤ ਇਤਿਹਾਸਕ ਅਸਥਾਨ ਗੁਰਦੁਆਰਾ ਹਰਿ ਕੀ ਪਉੜੀ ਹਰਿਦੁਆਰ ਨੂੰ ਅਸਲ ਸਥਾਨ 'ਤੇ ਬਣਾਉਣ ਦੀ ਕੇਂਦਰ ਅਤੇ ਸੂਬਾ ਸਰਕਾਰ ਪਾਸੋਂ ਮੰਗ ਕੀਤੀ ਗਈ।

ਇਸ ਤੋਂ ਇਲਾਵਾ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਸੁਖਜਿੰਦਰ ਸਿੰਘ ਅਤੇ ਸ਼੍ਰੋਮਣੀ ਕਮੇਟੀ ਦੇ ਸਾਬਕਾ ਕਾਰਜਕਾਰੀ ਪ੍ਰਧਾਨ ਤੇ ਪੰਥਕ ਆਗੂ ਸ. ਮੇਜਰ ਸਿੰਘ ਉਬੋਕੇ ਦੇ ਅਕਾਲ ਚਲਾਣੇ 'ਤੇ ਵੀ ਅਫ਼ਸੋਸ ਪ੍ਰਗਟ ਕਰਦਿਆਂ ਸ਼ੋਕ ਮਤੇ ਪੇਸ਼ ਕੀਤੇ ਗਏ। ਇਨ੍ਹਾਂ ਵਿਛੜੀਆਂ ਰੂਹਾਂ ਨੂੰ ਮੂਲਮੰਤਰ ਅਤੇ ਗੁਰਮੰਤਰ ਦੇ ਜਾਪ ਕਰਕੇ ਸ਼ਰਧਾਂਜਲੀ ਭੇਟ ਕੀਤੀ ਗਈ। ੨੭ ਨਵੰਬਰ

# ਪੰਥਕ ਮਸਲਿਆਂ ਦੇ ਹੱਲ ਲਈ ਹਰ ਚੰਗੇ ਵਿਚਾਰ ਤੇ ਸੁਝਾਅ ਦਾ ਸਵਾਗਤ ਕਰਾਂਗੇ- ਬੀਬੀ ਜਗੀਰ ਕੌਰ

## ਸ਼ੁਭ ਇਛਾਵਾਂ ਦੇਣ ਵਾਲੀਆਂ ਸ਼ਖ਼ਸੀਅਤਾਂ ਤੇ ਸੰਗਤਾਂ ਦਾ ਕੀਤਾ ਧੰਨਵਾਦ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਨਵ-ਨਿਯੁਕਤ ਪ੍ਰਧਾਨ ਬੀਬੀ ਜਗੀਰ ਕੌਰ ਨੇ ਸਮੁੱਚੀਆਂ ਸਿੱਖ ਜਥੇਬੰਦੀਆਂ, ਪੰਥਕ ਧਿਰਾਂ, ਸਿੱਖ ਸੰਸਥਾਵਾਂ, ਸਿੱਖ ਸੰਪ੍ਰਦਾਵਾਂ, ਸਭਾ-ਸੁਸਾਇਟੀਆਂ ਅਤੇ ਧਾਰਮਿਕ ਸ਼ਖ਼ਸੀਅਤਾਂ ਦਾ ਧੰਨਵਾਦ ਕਰਦਿਆਂ ਸ਼੍ਰੋਮਣੀ ਕਮੇਟੀ ਅਤੇ ਪੰਥਕ ਕਾਰਜਾਂ ਲਈ ਭਰਵੇਂ

ਸਹਿਯੋਗ ਦੀ ਆਸ ਕੀਤੀ ਹੈ। ਉਨ੍ਹਾਂ ਇਥੇ ਜਾਰੀ ਇਕ ਬਿਆਨ ਵਿਚ ਕਿਹਾ ਕਿ ਸ਼੍ਰੋਮਣੀ ਕਮੇਟੀ ਵਿਚ ਇਕ ਬੇਹਤਰ ਵਿਚਾਰ ਪ੍ਰਬੰਧ ਉਸਾਰਨ ਦਾ ਯਤਨ ਕੀਤਾ ਜਾਵੇਗਾ, ਤਾਂ ਜੋ ਸਾਰੀਆਂ ਧਿਰਾਂ ਦੇ ਸਹਿਯੋਗ ਨਾਲ ਮਿਲ ਬੈਠ ਕੇ ਪੰਥਕ ਮਸਲਿਆਂ ਦਾ ਸਰਲੀਕਰਨ ਕੀਤਾ ਜਾ ਸਕੇ। ਉਨ੍ਹਾਂ ਕਿਹਾ ਕਿ ਕੋਈ ਵੀ ਸੰਸਥਾ ਚੰਗੇ ਭਵਿੱਖੀ ਨਤੀਜੇ ਤਾਂ ਹੀ ਦੇ ਸਕਦੀ ਹੈ, ਜੇਕਰ ਉਸ ਨੂੰ ਸਭ ਦਾ ਸਹਿਯੋਗ ਮਿਲੇ। ਇਸ ਲਈ ਸ਼੍ਰੋਮਣੀ ਕਮੇਟੀ ਸਿੱਖ ਪੰਥ ਦੇ ਸ਼ਾਨਾਮੱਤੇ ਇਤਿਹਾਸ ਦੀ ਰੌਸ਼ਨੀ ਵਿਚ ਕਾਰਜਸ਼ੀਲ ਰਹੇਗੀ ਅਤੇ ਹਰ ਚੰਗੇ ਵਿਚਾਰ ਦਾ ਸਵਾਗਤ ਕਰੇਗੀ। ਉਨ੍ਹਾਂ ਸਮੂਹ ਸ਼੍ਰੋਮਣੀ ਕਮੇਟੀ ਮੈਂਬਰਾਂ ਅਤੇ ਪੰਥਕ ਤੇ ਧਾਰਮਿਕ ਸ਼ਖ਼ਸੀਅਤਾਂ ਦਾ ਧੰਨਵਾਦ ਕੀਤਾ। ਬੀਬੀ ਜਗੀਰ ਕੌਰ ਨੇ ਕਿਹਾ ਕਿ ਸਿੱਖ ਕੌਮ ਦੀ ਵੱਡੀ ਜ਼ੁੰਮੇਵਾਰੀ ਮਿਲਣ ਮਗਰੋਂ ਜਿਨ੍ਹਾਂ ਨੇ ਵੀ ਸ਼ੁਭ ਇੱਛਾਵਾਂ ਅਤੇ ਸਹਿਯੋਗ ਦਾ ਭਰੋਸਾ ਦਿੱਤਾ ਹੈ, ਉਹ ਹਰ ਇਕ ਦਾ ਧੰਨਵਾਦ ਕਰਦੇ ਹਨ। ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਨੇ ਕਿਹਾ ਕਿ ਮੈਂ ਪੰਥ ਦੀਆਂ ਇਛਾਵਾਂ ਅਤੇ ਆਸ਼ਾਵਾਂ 'ਤੇ ਪੂਰਾ ਉਤਰਨ ਲਈ ਹਰ ਹੀਲੇ ਯਤਨਸ਼ੀਲ ਰਹਾਂਗੀ। ੨੮ ਨਵੰਬਰ

# ਸ੍ਰੀ ਗੁਰੂ ਨਾਨਕ ਦੇਵ ਜੀ ਦੀ ਵਿਚਾਰਧਾਰਾ ਸੁਖਾਵੇਂ ਸਮਾਜ ਦੀ ਸਿਰਜਣਾ ਲਈ ਮਾਰਗ ਦਰਸ਼ਨ- ਬੀਬੀ ਜਗੀਰ ਕੌਰ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਸਿੱਖ ਧਰਮ ਦੇ ਬਾਨੀ ਜਗਤ ਗੁਰੂ ਸ੍ਰੀ ਗੁਰੂ ਨਾਨਕ ਦੇਵ ਜੀ ੫੫੧ਵੇਂ ਪ੍ਰਕਾਸ਼ ਗੁਰਪੁਰਬ ਦੀ ਦੇਸ਼ ਵਿਦੇਸ਼ ਦੀ ਸੰਗਤ ਨੂੰ ਵਧਾਈ ਦਿੱਤੀ ਹੈ। ਉਨ੍ਹਾਂ ਸ੍ਰੀ ਗੁਰੂ ਨਾਨਕ ਦੇਵ ਜੀ ਦੇ ਉਪਦੇਸ਼ਾਂ 'ਤੇ ਚੱਲਣ ਦੀ ਪ੍ਰੇਰਣਾ ਕਰਦਿਆਂ ਕਿਹਾ ਕਿ ਪਹਿਲੇ ਪਾਤਸ਼ਾਹ ਸਮੁੱਚੇ ਵਿਸ਼ਵ ਦੇ ਮਹਾਨ ਕ੍ਰਾਂਤੀਕਾਰੀ ਦਾਰਸ਼ਨਿਕ ਰਹਿਬਰ ਸਨ, ਜਿਨ੍ਹਾਂ ਨੇ ਆਪਣੀ ਵਿਚਾਰਧਾਰਾ ਨਾਲ ਸਮਾਜ ਅੰਦਰ ਮੁਕੰਮਲ ਤਬਦੀਲੀ ਲਿਆਂਦੀ। ਗੁਰੂ ਸਾਹਿਬ ਨੇ ਲੋਕਾਂ ਦੀ ਗ਼ੁਲਾਮ ਹੋਈ ਮਾਨਸਿਕਤਾ ਨੂੰ ਆਪਣੇ ਵਿਚਾਰਾਂ ਨਾਲ ਆਜ਼ਾਦੀ ਦੇ ਰਾਹ ਤੋਰਿਆ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਜਗਤ ਗੁਰੂ ਜੀ ਨੇ ਸਦੀਆਂ ਪਹਿਲਾਂ ਮਨੁੱਖੀ ਅਧਿਕਾਰਾਂ ਦੀ ਗੱਲ ਕੀਤੀ, ਇਸਤਰੀ ਨੂੰ ਸਮਾਨਤਾ ਤੇ ਸਤਿਕਾਰ ਦਿੱਤਾ ਅਤੇ ਮਾਨਵਤਾ ਨੂੰ ਕਰਮ-ਕਾਂਡਾਂ, ਜਾਤਾਂ-ਪਾਤਾਂ ਤੇ ਵਹਿਮਾਂ-ਭਰਮਾ ਵਿੱਚੋਂ ਕੱਢ ਕੇ ਇੱਕ ਪਰਮਾਤਮਾ ਦੇ ਉਪਾਸ਼ਕ ਬਣਨ ਦਾ ਉਪਦੇਸ਼ ਦਿੱਤਾ। ਗੁਰੂ ਸਾਹਿਬ ਵੱਲੋਂ ਬਖਸ਼ੇ ਸੰਗਤ, ਪੰਗਤ, ਨਾਮ ਸਿਮਰਨ, ਕਿਰਤ ਅਦਿ ਦੇ ਸਿਧਾਂਤ ਸਿੱਖ ਧਰਮ ਦੀ ਵਿਲੱਖਣਤਾ ਦੇ ਥੰਮ੍ਹ ਹਨ। ਉਨ੍ਹਾਂ ਕਿਹਾ ਕਿ ਗੁਰੂ ਸਾਹਿਬ ਦੀ ਵਿਚਾਰਧਾਰਾ ਅਧਿਆਤਮਿਕ ਰਸਤਾ ਦਿਖਾਉਣ ਦੇ ਨਾਲ ਨਾਲ ਸਾਵੇਂ ਸੁਖਾਵੇਂ ਸਮਾਜ ਦੀ ਸਿਰਜਣਾ ਲਈ ਬਿਹਤਰ ਮਾਰਗ ਦਰਸ਼ਨ ਹੈ। ਉਨ੍ਹਾਂ ਕਿਹਾ ਕਿ ਸਾਨੂੰ ਗੁਰੂ ਸਾਹਿਬ ਦੀ ਇਸ ਮੁੱਲਵਾਨ ਵਿਚਾਰਧਾਰਾ 'ਤੇ ਚੱਲਣ ਲਈ ਦ੍ਰਿੜ੍ਹ ਸੰਕਲਪ ਰਹਿਣਾ ਚਾਹੀਦਾ ਹੈ।

ਇਸੇ ਦੌਰਾਨ ਬੀਬੀ ਜਗੀਰ ਕੌਰ ਨੇ ਸ੍ਰੀ ਗੁਰੂ ਨਾਨਕ ਦੇਵ ਜੀ ਦੇ ਕਿਰਤ ਦੇ ਸਿਧਾਂਤ 'ਤੇ ਪਹਿਰਾ ਦੇਣ ਵਾਲੇ ਕਿਸਨਾਂ ਨੂੰ ਦਬਾਏ ਜਾਣ ਦੇ ਮਾਮਲੇ ਵਿਚ ਭਾਰਤ ਸਰਕਾਰ ਦੀ ਕਰੜੀ ਆਲੋਚਨਾ ਵੀ ਕੀਤੀ ਹੈ। ਉਨ੍ਹਾਂ ਆਖਿਆ ਕਿ ਜਗਤ ਗੁਰੂ ਜੀ ਨੇ ਬਿਹਤਰ ਰਾਜ ਪ੍ਰਬੰਧ ਦਾ ਨਕਸ਼ਾ ਦਿੱਤਾ ਹੈ, ਪਰੰਤੂ ਅੱਜ ਦੀਆਂ ਸਰਕਾਰਾਂ ਕਿਸਾਨੀ ਹੱਕਾਂ ਨੂੰ ਬੜੀ ਬੇਰੁਖੀ ਨਾਲ ਦਬਾਅ ਰਹੀਆਂ ਹਨ। ਸਰਕਾਰ ਦੀ ਅੜੀ ਕਾਰਨ ਅੰਨਦਾਤਾ ਆਪਣੀ ਹੋਂਦ ਦੀ ਲੜਾਈ ਲੜਦਾ ਹੋਇਆ ਘਰੋਂ ਬੇਘਰ ਹੋਇਆ ਪਿਆ ਹੈ। ਉਨ੍ਹਾਂ ਦੇਸ਼ ਦੇ ਪ੍ਰਧਾਨ ਮੰਤਰੀ ਸ੍ਰੀ ਨਰਿੰਦਰ ਮੋਦੀ ਨੂੰ ਅਪੀਲ ਕੀਤੀ ਕਿ ਉਹ ਗੁਰੂ ਸਾਹਿਬ ਜੀ ਦੇ ਪ੍ਰਕਾਸ਼ ਪੁਰਬ ਮੌਕੇ ਗੁਰੂ ਸਾਹਿਬ ਦੀ ਸੋਚ ਨੂੰ ਨਤਮਸਤਕ ਹੋਣ ਲਈ ਕਿਸਾਨ ਵਿਰੋਧੀ ਕਾਲੇ ਕਾਨੂੰਨਾਂ ਨੂੰ ਵਾਪਸ ਲੈਣ ਦਾ ਐਲਾਨ ਕਰਨ। ੨੯ ਨਵੰਬਰ

# ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਨੇ ਦਿੱਲੀ ਲਈ ਰਵਾਨਾਂ ਕੀਤੀ ਲੰਗਰ ਸੇਵਾ

## ਕਿਸਨਾਂ ਦਾ ਹਰ ਪੱਧਰ 'ਤੇ ਸਹਿਯੋਗ ਕਰੇਗੀ ਸ਼੍ਰੋਮਣੀ ਕਮੇਟੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਸੰਘਰਸ਼ ਕਰ ਰਹੇ ਕਿਸਾਨਾਂ ਲਈ ਲੰਗਰ ਤੇ ਮੁਢਲੀਆਂ ਸਿਹਤ ਸੇਵਾਵਾਂ ਦਾ ਘੇਰਾ ਹੋਰ ਵਧਾ ਦਿੱਤਾ ਹੈ। ਹੁਣ ਸ਼੍ਰੋਮਣੀ ਕਮੇਟੀ ਵੱਲੋਂ ਦਿੱਲੀ ਤੱਕ ਇਹ ਸੇਵਾ ਪਹੁੰਚਾਈ ਜਾਵੇਗੀ। ਇਸ ਤੋਂ ਪਹਿਲਾਂ ਸ਼ੰਭੂ, ਖਨੌਰੀ, ਫਤਹਿਆਬਾਦ, ਪਾਨੀਪਤ ਤੇ ਡੱਬਵਾਲੀ ਵਿਖੇ ਕਿਸਾਨਾਂ ਲਈ ਸੇਵਾਵਾਂ ਦਿੱਤੀਆਂ ਜਾ ਰਹੀਆਂ ਸਨ। ਸ਼੍ਰੋਮਣੀ ਕਮੇਟੀ ਦੀ ਪ੍ਰਧਾਨ ਬੀਬੀ ਜਗੀਰ ਕੌਰ ਨੇ ਹਰਿਆਣਾ 'ਚ ਇਤਿਹਾਸਿਕ ਗੁਰਦੁਆਰਾ ਸਾਹਿਬ ਪਾਤਸ਼ਾਹੀ ਛੇਵੀਂ ਕੁਰੂਕਸ਼ੇਤਰ ਤੋਂ ਦਿੱਲੀ ਲਈ ਲੰਗਰ ਸੇਵਾ ਰਵਾਨਾ ਕੀਤੀ ਅਤੇ ਇਸ ਦੌਰਾਨ ਉਨ੍ਹਾਂ ਵੱਲੋਂ ਕਮੇਟੀਆਂ ਵੀ ਬਣਾਈਆਂ ਗਈਆਂ, ਜੋ ਇਨ੍ਹਾਂ ਸੇਵਾਵਾਂ ਦੀ ਦੇਖ-ਰੇਖ ਕਰਨਗੀਆਂ। ਬੀਬੀ ਜਗੀਰ ਕੌਰ ਨੇ ਦੱਸਿਆ ਕਿ ਬਹਾਦਰਗੜ੍ਹ ਬਾਰਡਰ, ਸੋਨੀਪਤ, ਕੁੰਡਲੀ ਬਾਰਡਰ ਅਤੇ ਦਿੱਲੀ ਵਿਖੇ ਲੰਗਰ ਸੇਵਾ ਭੇਜੀ ਜਾਵੇਗੀ। ਉਨ੍ਹਾਂ ਦੱਸਿਆ ਕਿ ਗੁਰਦੁਆਰਾ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀਂਦ ਅਤੇ ਗੁਰਦੁਆਰਾ ਸ੍ਰੀ ਧਮਤਾਨ ਸਾਹਿਬ ਤੋਂ ਲੰਗਰ ਸੇਵਾ ਲਈ ਸ਼੍ਰੋਮਣੀ ਕਮੇਟੀ ਮੈਂਬਰ ਸ. ਬਲਦੇਵ ਸਿੰਘ ਖਾਲਸਾ, ਸ. ਜਗਸੀਰ ਸਿੰਘ ਮਾਂਗੇਆਣਾ, ਬੀਬੀ ਅਮਰਜੀਤ ਕੌਰ ਬਾੜਾ 'ਤੇ ਆਧਾਰਤ ਕਮੇਟੀ ਕੰਮ ਕਰੇਗੀ ਜਿਸ ਦੇ ਕੋਆਰਡੀਨੇਟਰ ਸ. ਪਰਮਜੀਤ ਸਿੰਘ ਸਰੋਆ ਵਧੀਕ ਸਕੱਤਰ ਹੋਣਗੇ। ਇਸੇ ਤਰ੍ਹਾਂ ਗੁਰਦੁਆਰਾ ਸ੍ਰੀ ਪੰਜੋਖਰਾ ਸਾਹਿਬ ਅੰਬਾਲਾ, ਗੁਰਦੁਆਰਾ ਸ੍ਰੀ ਨਾਢਾ ਸਾਹਿਬ ਪੰਚਕੂਲਾ, ਗੁਰਦੁਆਰਾ ਸ੍ਰੀ ਮੰਜੀ ਸਾਹਿਬ ਅੰਬਾਲਾ ਅਤੇ ਗੁਰਦੁਆਰਾ ਸਾਹਿਬ ਪਾਤਸ਼ਾਹੀ ਛੇਵੀਂ ਕੁਰੂਕਸ਼ੇਤਰ ਤੋਂ ਲੰਗਰ ਲਈ ਪ੍ਰਬੰਧਾਂ ਦੀ ਦੇਖ ਰੇਖ ਅੰਤ੍ਰਿੰਗ ਮੈਂਬਰ ਜਥੇਦਾਰ ਹਰਭਜਨ ਸਿਮਘ ਮਸਾਨਾ, ਸ. ਭੁਪਿੰਦਰ ਸਿੰਘ ਅਸੰਧ, ਸ. ਰਘੂਜੀਤ ਸਿੰਘ ਵਿਰਕ, ਸ. ਬਲਦੇਵ ਸਿੰਘ ਕਾਇਮਪੁਰ, ਬੀਬੀ ਮਨਜੀਤ ਕੌਰ ਗੰਧੋਲਾ ਕਰਨਗੇ। ਇਨ੍ਹਾਂ ਨਾਲ ਉਪ ਦਫਤਰ ਹਰਿਆਣਾ ਦੇ ਇੰਚਾਰਜ ਸ. ਪਰਮਜੀਤ ਸਿੰਘ ਤੇ ਸ. ਮੰਗਪ੍ਰੀਤ ਸਿੰਘ ਸਹਿਯੋਗ ਕਰਨਗੇ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਸਿੱਖ ਸੰਸਥਾ ਕਿਸਾਨਾਂ ਦਾ ਹਰ ਪੱਧਰ 'ਤੇ ਸਹਿਯੋਗ ਕਰਦੀ ਰਹੇਗੀ। ਇਸ ਮੌਕੇ ਸੀਨੀਅਰ ਅਕਾਲੀ ਆਗੂ ਸ. ਸੁਰਜੀਤ ਸਿੰਘ ਰੱਖੜਾ, ਅੰਤ੍ਰਿੰਗ ਮੈਂਬਰ ਸ. ਸਤਵਿੰਦਰ ਸਿੰਘ ਟੌਹੜਾ, ਬੀਬੀ ਕੁਲਦੀਪ ਕੌਰ ਟੌਹੜਾ, ਸ. ਕਰਨੈਲ ਸਿੰਘ ਪੰਜੋਲੀ, ਸ. ਅਵਤਾਰ ਸਿੰਘ ਰਿਆ,ਸ. ਜਸਮੇਰ ਸਿੰਘ ਲਾਛੜੂ, ਸ. ਰਵਿੰਦਰ ਸਿੰਘ ਖਾਲਸਾ, ਸ. ਸੁਰਜੀਤ ਸਿੰਘ ਗੜ੍ਹੀ, ਸ. ਕੁਲਵੰਤ ਸਿੰਘ ਮੰਨਣ, ਸ. ਜਰਨੈਲ ਸਿੰਘ ਡੋਗਰਾਂਵਾਲਾ, ਸ. ਗੁਰਪ੍ਰੀਤ ਸਿੰਘ ਰਾਜੂ ਖੰਨਾ ਆਦਿ ਮੌਜੂਦ ਸਨ। ੨੯ ਨਵੰਬਰ

# ਸ੍ਰੀ ਗੁਰੂ ਨਾਨਕ ਦੇਵ ਜੀ ਦੇ 550ਵੇਂ ਪ੍ਰਕਾਸ਼ ਪੁਰਬ ਮੌਕੇ ਸਹਿਯੋਗ ਦੇਣ ਵਾਲੀਆਂ ਸ਼ਖ਼ਸੀਅਤਾਂ ਦਾ ਸਨਮਾਨ

## ਪਹਿਲੇ ਪਾਤਸ਼ਾਹ ਨੇ ਧਾਰਮਿਕ ਅਗਵਾਈ ਦੇ ਨਾਲ ਨਾਲ ਸਮਾਜਿਕ ਢਾਂਚੇ ਨੂੰ ਵੀ ਦਿੱਤੀ ਨਵੀਂ ਦਿਸ਼ਾ-ਬੀਬੀ ਜਗੀਰ ਕੌਰ

ਸੁਲਤਾਨਪੁਰ ਲੋਧੀ- ਸ੍ਰੀ ਗੁਰੂ ਨਾਨਕ ਦੇਵ ਜੀ ਦੇ ੫੫੧ਵੇਂ ਪ੍ਰਕਾਸ਼ ਪੁਰਬ ਮੌਕੇ ਗੁਰੂ ਸਾਹਿਬ ਦੇ ਪਾਵਨ ਇਤਿਹਾਸਕ ਅਸਥਾਨ ਗੁਰਦੁਆਰਾ ਸ੍ਰੀ ਬੇਰ ਸਾਹਿਬ ਵਿਖੇ ਵੱਡੀ ਗਿਣਤੀ ਵਿਚ ਸੰਗਤਾਂ ਨੇ ਨਤਮਸਤਕ

ਹੋ ਕੇ ਸ਼ਰਧਾ ਪ੍ਰਗਟਾਈ। ਇਸ ਮੌਕੇ ਗੁਰਦੁਆਰਾ ਸਾਹਿਬ ਵਿਖੇ ਧਾਰਮਿਕ ਦੀਵਾਨ ਸਜਾਏ ਗਏ ਅਤੇ ਸ਼੍ਰੋਮਣੀ ਕਮੇਟੀ ਸਮੇਤ ਵੱਖ-ਵੱਖ ਮਹਾਂਪੁਰਖਾਂ ਵੱਲੋਂ ਲੰਗਰਾਂ ਦੀ ਸੇਵਾ ਕੀਤੀ ਗਈ। ਇਸੇ ਦੌਰਾਨ ਭਾਈ ਮਰਦਾਨਾ ਜੀ ਦੀਵਾਨ ਹਾਲ ਵਿਖੇ ਕੀਤੇ ਗਏ ਵਿਸ਼ੇਸ਼ ਸ਼ੁਕਰਾਨਾ ਤੇ ਸਨਮਾਨ ਸਮਾਗਮ ਦੌਰਾਨ ਬੀਤੇ ਸਾਲ ਮਨਾਏ ਗਏ ੫੫੦ ਸਾਲਾ ਪ੍ਰਕਾਸ਼ ਪੁਰਬ ਮੌਕੇ ਵੱਖ-ਵੱਖ ਸੇਵਾਵਾਂ ਨਿਭਾਉਣ ਵਾਲੇ ਮਹਾਂਪੁਰਖਾਂ, ਸਿੱਖ ਜਥੇਬੰਦੀਆਂ ਤੇ ਸਭਾ-ਸੁਸਾਇਟੀਆਂ ਦੇ ਨੁਮਾਇੰਦਿਆਂ ਅਤੇ ਪ੍ਰਮੁੱਖ ਧਾਰਮਿਕ ਸ਼ਖ਼ਸੀਅਤਾਂ ਨੂੰ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਵੱਲੋਂ ਸਨਮਾਨਿਤ ਕੀਤਾ ਗਿਆ। ਇਸ ਮੌਕੇ ਬੀਬੀ ਜਗੀਰ ਕੌਰ ਨੇ ਸੰਗਤਾਂ ਨਾਲ ਗੁਰੂ ਸਾਹਿਬ ਜੀ ਦੇ ਜੀਵਨ ਅਤੇ ਉਨ੍ਹਾਂ ਦੀ ਅੰਮ੍ਰਿਤਮਈ ਵਿਚਾਰਧਾਰਾ ਬਾਰੇ ਵਿਚਾਰ ਸਾਂਝੇ ਕੀਤੇ। ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਨੇ ਆਪਣੇ ਸੰਬੋਧਨ ਵਿਚ ਕਿਹਾ ਕਿ ਗੁਰੂ ਸਾਹਿਬ ਜੀ ਦਾ ਆਗਮਨ ਲੋਕਾਈ ਨੂੰ ਵਹਿਮਾਂ, ਭਰਮਾਂ, ਪਾਖੰਡਾਂ, ਊਚ-ਨੀਚ, ਜਾਤ-ਪਾਤ, ਭੇਦ-ਭਾਵ ਆਦਿ ਵਿੱਚੋਂ ਕੱਢਣ ਲਈ ਹੋਇਆ। ਉਨ੍ਹਾਂ ਨੇ ਆਪਣੇ ਉਪਦੇਸ਼ਾਂ ਰਾਹੀਂ ਹੱਕ ਤੇ ਸੱਚ ਦੀ ਗੱਲ ਕੀਤੀ ਅਤੇ ਸਮਾਜ ਦੀ ਬੇਹਤਰੀ ਲਈ ਇਕ ਚੰਗੀ ਜੀਵਨ ਜਾਚ ਦਿੱਤੀ। ਉਨ੍ਹਾਂ ਆਖਿਆ ਕਿ ਗੁਰੂ ਸਾਹਿਬ ਨੇ ਧਾਰਮਿਕ ਤੌਰ 'ਤੇ ਅਗਵਾਈ ਦੇਣ ਦੇ ਨਾਲ-ਨਾਲ ਸਮਾਜਿਕ ਬਰਾਬਰਤਾ ਅਤੇ ਆਰਥਿਕ ਮਾਡਲ ਪੇਸ਼ ਕਰਦਿਆਂ ਕਿਰਤ ਨੂੰ ਮਹਾਨਤਾ ਦਿੱਤੀ। ਜੇਕਰ ਅਸੀਂ ਚੰਗੇ ਜੀਵਨ ਦੀ ਕਾਮਨਾ ਕਰਦੇ ਹਾਂ ਤਾਂ ਸਾਨੂੰ ਗੁਰੂ ਸਾਹਿਬ ਜੀ ਵੱਲੋਂ ਦਿੱਤੇ ਗਏ ਸਰਬਪੱਖੀ ਮਾਡਲ ਨੂੰ ਅਪਨਾਉਣਾ ਪਵੇਗਾ। ਬੀਬੀ ਜਗੀਰ ਕੌਰ ਨੇ ਸੰਗਤ ਨੂੰ ਗੁਰੂ ਸਾਹਿਬ ਜੀ ਦੇ ਫਲਸਫੇ ਅਨੁਸਾਰ ਜੀਵਨ ਜੀਣ ਦੀ ਪ੍ਰੇਰਣਾ ਕਰਦਿਆਂ ਬਾਣੀ ਅਤੇ ਬਾਣੇ ਦੇ ਧਾਰਨੀ ਬਣਨ ਲਈ ਵੀ ਕਿਹਾ। ਇਸ ਦੌਰਾਨ ਬੀਬੀ ਜਗੀਰ ਕੌਰ ਨੇ ਬੀਤੇ ਸਾਲ ੫੫੦ਵੇਂ ਪ੍ਰਕਾਸ਼ ਪੁਰਬ ਮੌਕੇ ਸਹਿਯੋਗ ਦੇਣ ਅਤੇ ਸੇਵਾ ਨਿਭਾਉਣ ਵਾਲੀਆਂ ਸੰਪ੍ਰਦਾਵਾਂ ਤੇ ਜਥੇਬੰਦੀਆਂ ਦਾ ਵਿਸ਼ੇਸ਼ ਤੌਰ 'ਤੇ ਧੰਨਵਾਦ ਕੀਤਾ।

ਸਨਮਾਨ ਸਮਾਗਮ ਦੌਰਾਨ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਨੇ ਸ਼੍ਰੋਮਣੀ ਪੰਥ ਅਕਾਲੀ ਬੁੱਢਾ ਦਲ ਦੇ ਮੁਖੀ ਬਾਬਾ ਬਲਬੀਰ ਸਿੰਘ, ਬਾਬਾ ਕਸ਼ਮੀਰ ਸਿੰਘ ਭੂਰੀਵਾਲੇ, ਦਲ ਪੰਥ ਬਾਬਾ ਬਿਧੀ ਚੰਦ ਸੰਪ੍ਰਦਾ ਦੇ ਮੁਖੀ ਬਾਬਾ ਅਵਤਾਰ ਸਿੰਘ, ਕਾਰਸੇਵਾ ਤਰਨ ਤਾਰਨ ਵਾਲੇ ਬਾਬਾ ਜਗਤਾਰ ਸਿੰਘ, ਬਾਬਾ ਗੱਜਣ ਸਿੰਘ ਬਾਬਾ ਬਕਾਲਾ, ਸਾਬਕਾ ਮੰਤਰੀ ਡਾ. ਉਪਿੰਦਰਜੀਤ ਕੌਰ, ਬਾਬਾ ਸੇਵਾ ਸਿੰਘ ਖਡੂਰ ਸਾਹਿਬ ਵੱਲੋਂ ਬਾਬਾ ਗੁਰਪ੍ਰੀਤ ਸਿੰਘ, ਬਾਬਾ ਤੇਜਾ ਸਿੰਘ ਖੁੱਡਾ ਕੁਰਾਲਾ, ਬਾਬਾ ਜਗਜੀਤ ਸਿੰਘ ਹਰਖੋਵਾਲ, ਬਾਬਾ ਜੀਤ ਸਿੰਘ ਜੌਲਾਂਵਾਲੇ, ਬਾਬਾ ਜਸਪਾਲ ਸਿੰਘ ਜੌਹਲਾਂ, ਬਾਬਾ ਪ੍ਰਦੀਪ ਸਿੰਘ ਬਧਨੀ ਵਾਲੇ, ਬਾਬਾ ਸਨਤਾਮ ਸਿੰਘ ਕਿਲ੍ਹਾ ਅਨੰਦਗੜ੍ਹ ਵਾਲੇ, ਬਾਬਾ ਨੰਦ ਸਿੰਘ ਮੁੰਡਾ ਪਿੰਡ, ਬਾਬਾ ਤਰਲੋਕ ਸਿੰਘ ਖਿਆਲਾ, ਬਾਬਾ ਰਘਬੀਰ ਸਿੰਘ ਤਰਨਾ ਦਲ, ਬਾਬਾ ਅਮਰੀਕ ਸਿੰਘ ਪਟਿਆਲਾ, ਬਾਬਾ ਹਰਦਵ ਸਿੰਘ ਬੜੂ ਸਾਹਿਬ, ਸਵਾਮੀ ਜੀ ਹੁਸ਼ਿਆਰਪੁਰ ਵਾਲੇ, ਬਾਬਾ ਬਲਵੰਤ ਸਿੰਘ ਆਦਿ ਸਮੇਤ ੫੫੦ਵੇਂ ਪ੍ਰਕਾਸ਼ ਪੁਰਬ ਮੌਕੇ ਸੇਵਾ ਨਿਭਾਉਣ ਵਾਲੀਆਂ ੧੫੦ ਦੇ ਕਰੀਬ ਸ਼ਖ਼ਸੀਅਤਾਂ ਨੂੰ ਗੁਰੂ ਬਖ਼ਸ਼ਿਸ਼ ਸਿਰੋਪਾਓ, ਲੋਈ ਅਤੇ ਸਨਮਾਨ ਚਿੰਨ੍ਹ ਦੇ ਸਨਮਾਨਿਤ ਕੀਤਾ। ਦੱਸਣਯੋਗ ਹੈ ਕਿ ਇਨ੍ਹਾਂ ਬੀਤੇ ਸਾਲ ਸ੍ਰੀ ਗੁਰੂ ਨਾਨਕ ਦੇਵ ਜੀ ਦੇ ਇਤਿਹਾਸਕ ਪੁਰਬ ਮੌਕੇ ਪੁੱਜੀਆਂ ਲੱਖਾਂ ਸੰਗਤਾਂ ਲਈ ਵੱਖ-ਵੱਖ ਮਹਾਂਪੁਰਖਾਂ ਅਤੇ ਸਭਾ-ਸੁਸਾਇਟੀਆਂ ਨੇ ਭਰਵਾਂ ਸਹਿਯੋਗ ਦਿੱਤਾ ਸੀ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵਡ, ਜਨਰਲ ਸਕੱਤਰ ਐਡੋਵਕੇਟ ਭਗਵੰਤ ਸਿੰਘ ਸਿਆਲਕਾ, ਸ਼੍ਰੋਮਣੀ ਕਮੇਟੀ ਮੈਂਬਰ ਭਾਈ ਰਜਿੰਦਰ ਸਿੰਘ ਮਹਿਤਾ, ਸ. ਜਰਨੈਲ ਸਿੰਘ ਡੋਗਰਾਂਵਾਲਾ, ਸ. ਸਰਵਨ ਸਿੰਘ ਕੁਲਾਰ, ਬੀਬੀ ਗੁਰਪ੍ਰੀਤ ਕੌਰ ਰੂਹੀ, ਸ. ਬਲਜੀਤ ਸਿੰਘ ਜਲਾਲਉਸਮਾਂ, ਸ. ਸਤਪਾਲ ਸਿੰਘ ਤਲਵੰਡੀ ਭਾਈ, ਸ. ਮੰਗਵਿੰਦਰ ਸਿੰਘ ਖਾਪੜਖੇੜੀ, ਸ.

ਸੁਖਹਰਪ੍ਰੀਤ ਸਿੰਘ, ਸਕੱਤਰ ਸ. ਮਹਿੰਦਰ ਸਿੰਘ ਆਹਲੀ, ਸ. ਸੁਖਦੇਵ ਸਿੰਘ ਭੂਰਾਕੋਹਨਾ, ਸ. ਪ੍ਰਤਾਪ ਸਿੰਘ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਹਰਜੀਤ ਸਿੰਘ ਲਾਲੂਘੁੰਮਣ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਸਿਮਰਜੀਤ ਸਿੰਘ ਕੰਗ, ਸ. ਦਿਲਜੀਤ ਸਿੰਘ ਬੇਦੀ, ਸ. ਰਾਮ ਸਿੰਘ ਭਿੰਡਰ, ਮੈਨੇਜਰ ਸ. ਜਰਨੈਲ ਸਿੰਘ, ਸ. ਸਰਬਜੀਤ ਸਿੰਘ ਆਦਿ ਮੌਜੂਦ ਸਨ।

**ਪ੍ਰਧਾਨ ਮੰਤਰੀ ਪਹਿਲੇ ਪਾਤਸ਼ਾਹ ਦੇ ਸਾਂਝੀਵਾਲਤਾ ਦੇ ਸੰਦੇਸ਼ ਅੱਗੇ ਸਿਰ ਝੁਕਾਉਂਦਿਆਂ ਕਿਸਾਨ ਮਸਲਾ ਹੱਲ ਕਰਨ-ਬੀਬੀ ਜਗੀਰ ਕੌਰ-** ਗੁਰਦੁਆਰਾ ਸ੍ਰੀ ਬੇਰ ਸਾਹਿਬ ਸੁਲਤਾਨਪੁਰ ਲੋਧੀ ਵਿਖੇ ਸ੍ਰੀ ਗੁਰੂ ਨਾਨਕ ਦੇਵ ਜੀ ਦੇ ੫੫੧ਵੇਂ ਪ੍ਰਕਾਸ਼ ਪੁਰਬ ਮੌਕੇ ਪੁੱਜੇ ਸ਼੍ਰੋਮਣੀ ਕਮੇਟੀ ਦੇ ਨਵ-ਨਿਯੁਕਤ ਪ੍ਰਧਾਨ ਬੀਬੀ ਜਗੀਰ ਕੌਰ ਨੇ ਪੱਤਰਕਾਰਾਂ ਨਾਲ ਗੱਲਬਾਤ ਕਰਦਿਆਂ ਕਿਹਾ ਕਿ ਦੇਸ਼ ਦੇ ਪ੍ਰਧਾਨ ਮੰਤਰੀ ਸ੍ਰੀ ਨਰਿੰਦਰ ਮੋਦੀ ਨੂੰ ਗੁਰੂ ਸਾਹਿਬ ਜੀ ਦੇ ਸਾਂਝੀਵਾਲਤਾ ਦੇ ਸੰਦੇਸ਼ ਅੱਗੇ ਸਿਰ ਝੁਕਾਉਂਦਿਆਂ ਕਿਸਾਨ ਮਸਲਾ ਹੱਲ ਕਰਨਾ ਚਾਹੀਦਾ ਹੈ। ਉਨ੍ਹਾਂ ਆਖਿਆ ਕਿ ਕਿਸਾਨ ਦੇਸ਼ ਦਾ ਅੰਨਦਾਤਾ ਹੋਣ ਦੇ ਨਾਲ-ਨਾਲ ਇਕ ਨੌਜੁਆਨੀ ਲਈ ਕਿਰਤ ਨਾਲ ਜੁੜਨ ਦਾ ਮਾਰਗ ਦਰਸ਼ਕ ਵੀ ਹੈ ਅਤੇ ਦੇਸ਼ ਦੇ ਕਿਸਾਨਾਂ ਵਿਰੁੱਧ ਪਾਸ ਕੀਤੇ ਗਏ ਕਾਲੇ ਕਾਨੂੰਨ ਤੁਰੰਤ ਰੱਦ ਹੋਣਗੇ ਚਾਹੀਦੇ ਹਨ। ਦੇਸ਼ ਦੇ ਪ੍ਰਧਾਨ ਮੰਤਰੀ ਸ੍ਰੀ ਨਰਿੰਦਰ ਮੋਦੀ ਨੂੰ ਬਿਨਾ ਦੇਰੀ ਕੀਤਿਆਂ ਕਿਸਾਨਾਂ ਦੀਆਂ ਭਵਿੱਖੀ ਚਿੰਤਾਵਾਂ ਖ਼ਤਮ ਕਰਨ ਲਈ ਪਹਿਲਕਦਮੀਂ ਕਰਨੀ ਚਾਹੀਦੀ ਹੈ। ਉਨ੍ਹਾਂ ਆਖਿਆ ਕਿ ਦੇਸ਼ ਦਾ ਹਰ ਬਾਸ਼ਿੰਦਾ ਸੁਖੀ ਵੱਸੇ ਇਹ ਕੇਂਦਰ ਸਰਕਾਰ ਦੀ ਜ਼ੁੰਮੇਵਾਰੀ ਬਣਦੀ ਹੈ।

੩੦ ਨਵੰਬਰ

# ਸ੍ਰੀ ਗੁਰੂ ਨਾਨਕ ਦੇਵ ਜੀ ਦੇ 551ਵੇਂ ਪ੍ਰਕਾਸ਼ ਦਿਹਾੜੇ ਦੇ ਸਮਾਗਮਾਂ ਦੀ ਸੰਪੂਰਨਤਾ

## ਬੀਬੀ ਜਗੀਰ ਕੌਰ ਨੇ ਗੁਰੂ ਸਾਹਿਬ ਦੀਆਂ ਸਿੱਖਿਆਵਾਂ 'ਤੇ ਚੱਲਣ ਦੀ ਕੀਤੀ ਪ੍ਰੇਰਣਾ

ਸੁਲਤਾਨਪੁਰ ਲੋਧੀ- ਜਗਤ ਗੁਰੂ ਸ੍ਰੀ ਗੁਰੂ ਨਾਨਕ ਦੇਵ ਜੀ ਦੇ ੫੫੧ਵੇਂ ਪ੍ਰਕਾਸ਼ ਦਿਹਾੜੇ ਸਬੰਧੀ ਗੁਰਦੁਆਰਾ ਸ੍ਰੀ ਬੇਰ ਸਾਹਿਬ ਵਿਖੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਨਾਲ ਸਮਾਗਮਾਂ ਦੀ ਸਮਾਪਤੀ ਹੋਈ। ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਰਵਾਇਤ ਅਨੁਸਾਰ ਰਾਤ ਦੇ ੨.੦੦ ਵਜੇ ਦੇ ਕਰੀਬ ਪਾਏ ਗਏ। ਇਸ ਮੌਕੇ ਗੁਰਬਾਣੀ ਕੀਰਤਨ ਮਗਰੋਂ ਸਮੁੱਚੀ ਸੰਗਤ ਨੇ ਸ੍ਰੀ ਗੁਰੂ ਗ੍ਰੰਥ ਸਾਹਿਬ 'ਤੇ ਫੁੱਲਾਂ ਦੀ ਵਰਖਾ ਕਰਕੇ ਗੁਰੂ ਸਾਹਿਬ ਨੂੰ ਸ਼ਰਧਾ ਤੇ ਸਤਿਕਾਰ ਭੇਟ ਕੀਤਾ। ਇਸ ਮੌਕੇ ਬਾਬਾ ਜਗਜੀਤ ਸਿੰਘ ਹਰਖੋਵਾਲ ਨੇ ਸੰਗਤ ਨੂੰ ਕਥਾ ਵਿਚਾਰਾਂ ਸਰਵਣ ਕਰਵਾਈਆਂ। ਇਸ ਮੌਕੇ ਬਾਬਾ ਅਵਤਾਰ ਸਿੰਘ ਸੁਰਸਿੰਘ ਵਾਲੇ, ਬਾਬਾ ਨਿਹਾਲ ਸਿੰਘ ਹਰੀਆਂ ਵੇਲਾਂ, ਬਾਬਾ ਗੁਰਦੇਵ ਸਿੰਘ ਆਦਿ ਮੌਜੂਦ ਸਨ।

ਇਸ ਤੋਂ ਪਹਿਲਾਂ ਭਾਈ ਮਰਦਾਨਾ ਜੀ ਦੀਵਾਨ ਹਾਲ ਵਿਖੇ ਦੇਰ ਰਾਤ ਤੱਕ ਕੀਰਤਨ ਦਰਬਾਰ ਹੋਇਆ, ਜਿਸ ਵਿਚ ਭਾਈ ਰਣਧੀਰ ਸਿੰਘ, ਭਾਈ ਜਬਰਤੋੜ ਸਿੰਘ, ਭਾਈ ਸੁਖਜਿੰਦਰ ਸਿੰਘ ਤੇ ਭਾਈ ਕੰਵਲਜੀਤ ਸਿੰਘ ਦੇ ਰਾਗੀ ਜਥਿਆਂ ਨੇ ਗੁਰਬਾਣੀ ਕੀਰਤਨ ਕੀਤਾ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਵਿਚਾਰ ਸਾਂਝੇ ਕਰਦਿਆਂ ਸ੍ਰੀ ਗੁਰੂ ਨਾਨਕ ਦੇਵ ਜੀ ਦੇ ਜੀਵਨ ਅਤੇ ਸਿੱਖਿਆਵਾਂ ਦੀ ਰੌਸ਼ਨੀ ਵਿਚ ਨੌਜਵਾਨੀ ਨੂੰ ਸਿੱਖੀ ਸਰੂਪ ਵਿਚ ਪ੍ਰਪੱਕ ਰਹਿਣ ਦੀ ਪ੍ਰੇਰਨਾ ਕੀਤੀ। ਇਸ ਦੌਰਾਨ ਸ਼੍ਰੋਮਣੀ ਅਕਾਲੀ ਦਲ ਦੇ ਸੀਨੀਅਰ ਆਗੂ ਤੇ ਸਾਬਕਾ ਮੈਂਬਰ ਪਾਰਲੀਮੈਂਟ ਪ੍ਰੋ. ਪ੍ਰੇਮ ਸਿੰਘ ਚੰਦੂਮਾਜਰਾ ਨੇ ਵੀ ਗੁਰੂ ਸਾਹਿਬ ਪ੍ਰਤੀ ਸ਼ਰਧਾ ਦੇ ਸ਼ਬਦ ਸਾਂਝੇ ਕੀਤੇ। ਸਟੇਜ ਸੰਚਾਲਨ ਪ੍ਰਸਿੱਧ ਵਾਰਤਾਕਾਰ

ਤੇ ਦੂਰਦਰਸ਼ਨ ਦੇ ਸਾਬਕਾ ਨਿਊਜ ਰੀਡਰ ਸ. ਤੀਰਥ ਸਿੰਘ ਢਿੱਲੋਂ ਨੇ ਕੀਤਾ। ਇਸ ਮੌਕੇ ਆਈਆਂ ਸ਼ਖ਼ਸੀਅਤਾਂ ਨੂੰ ਸਿਰੋਪਾਓ ਦੇ ਕੇ ਸਨਮਾਨਿਤ ਵੀ ਕੀਤਾ ਗਿਆ। ਇਸ ਮੌਕੇ ਹੋਰਨਾਂ ਤੋਂ ਇਲਾਵਾ ਸ਼੍ਰੋਮਣੀ ਕਮੇਟੀ ਮੈਂਬਰ ਸ. ਸਰਵਣ ਸਿੰਘ ਕੁਲਾਰ, ਸ. ਜਰਨੈਲ ਸਿੰਘ ਡੋਗਰਾਂਵਾਲਾ, ਬੀਬੀ ਗੁਰਪ੍ਰੀਤ ਕੌਰ ਰੂਹੀ, ਹਲਕਾ ਸਨੌਰ ਦੇ ਵਿਧਾਇਕ ਸ. ਹਰਿੰਦਰਪਾਲ ਸਿੰਘ ਚੰਦੂਮਾਜਰਾ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਮਹਿੰਦਰ ਸਿੰਘ ਆਹਲੀ, ਮੈਨੇਜਰ ਸ. ਜਰਨੈਲ ਸਿੰਘ, ਪ੍ਰਚਾਰਕ ਭਾਈ ਹਰਜੀਤ ਸਿੰਘ ਆਦਿ ਹਾਜ਼ਰ ਸਨ।

੧ ਦਸੰਬਰ

# ਸ੍ਰੀ ਗੁਰੂ ਗ੍ਰੰਥ ਸਾਹਿਬ ਦੀ ਬੇਅਦਬੀ ਦੀ ਘਟਨਾ 'ਤੇ ਬੀਬੀ ਜਗੀਰ ਕੌਰ ਵੱਲੋਂ ਦੁੱਖ ਪ੍ਰਗਟ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਹੁਸ਼ਿਆਰਪੁਰ ਜਿਲ੍ਹੇ ਦੇ ਪਿੰਡ ਫਾਂਬੜਾ ਦੇ ਗੁਰਦੁਆਰਾ ਸਾਹਿਬ ਵਿਚ ਸ੍ਰੀ ਗੁਰੂ ਗ੍ਰੰਥ ਸਾਹਿਬ ਦੀ ਹੋਈ ਬੇਅਦਬੀ ਦੀ ਘਟਨਾ ਦੀ ਨਿੰਦਾ ਕੀਤੀ ਹੈ। ਬੀਬੀ ਜਗੀਰ ਕੌਰ ਨੇ ਇਸ ਸਬੰਧੀ ਦੁੱਖ ਪ੍ਰਗਟ ਕਰਦਿਆਂ ਆਖਿਆ ਕਿ ਸ੍ਰੀ ਗੁਰੂ ਗ੍ਰੰਥ ਸਾਹਿਬ ਸਮੁੱਚੀ ਮਾਨਵਤਾ ਦੇ ਸਰਬ-ਸਾਂਝੇ ਗੁਰੂ ਹਨ ਅਤੇ ਇਸ ਦੀ ਬੇਅਦਬੀ ਕਰਨ ਵਾਲੇ ਬਖ਼ਸ਼ੇ ਨਹੀਂ ਜਾਣੇ ਚਾਹੀਦੇ। ਇਸੇ ਦੌਰਾਨ ਬੀਬੀ ਜਗੀਰ ਕੌਰ ਨੇ ਅੰਮ੍ਰਿਤਸਰ ਦੇ ਪਿੰਡ ਭੋਏਵਾਲ ਨਜਦੀਕ ਪਾਵਨ ਗੁਟਕਾ ਸਾਹਿਬ ਦੇ ਅੰਗ ਪਾੜ ਕੇ ਸੜਕ ਉਪਰ ਖਿਲਾਰੇ ਜਾਣ ਦੇ ਮਾਮਲੇ ਤੇ ਵੀ ਗੰਭੀਰਤਾ ਦਿਖਾਉਂਦਿਆਂ, ਦੋਸ਼ੀਆਂ ਖਿਲਾਫ ਕਾਰਵਾਈ ਮਗੀ ਹੈ। ਉਨ੍ਹਾਂ ਕਿਹਾ ਕਿ ਕਿਸੇ ਵੀ ਧਾਰਮਿਕ ਗ੍ਰੰਥ ਦੀ ਬੇਅਦਬੀ ਬੇਹੱਦ ਦੁਖਦਾਈ ਹੈ ਅਤੇ ਅਜਿਹਾ ਕਰਨ ਵਾਲੇ ਲੋਕਾਂ ਨੂੰ ਕਰੜੀਆਂ ਸਜ਼ਾਵਾਂ ਦਾ ਪ੍ਰਬੰਧ ਹੋਣਾ ਚਾਹੀਦਾ ਹੈ ਤਾਂ ਜੋ ਕੋਈ ਅਜਿਹਾ ਕਰਨ ਦੀ ਹਿੰਮਤ ਨਾ ਕਰੇ। ਉਨ੍ਹਾਂ ਗੁਰਦੁਆਰਾ ਸਾਹਿਬਾਨ ਦੀਆਂ ਕਮੇਟੀਆਂ ਨੂੰ ਵੀ ਸੁਚੇਤ ਕਰਦਿਆਂ ਗੁਰੂ ਘਰਾਂ ਅੰਦਰ ਪਹਿਰੇਦਾਰੀ ਯਕੀਨੀ ਬਣਾਉਣ ਦੀ ਅਪੀਲ ਕੀਤੀ ਹੈ।

੧ ਦਸੰਬਰ

# ਬੀਬੀ ਜਗੀਰ ਕੌਰ ਨੇ ਸ਼੍ਰੋਮਣੀ ਕਮੇਟੀ ਦੇ ਵਿਦਿਅਕ ਅਦਾਰਿਆਂ ਦੇ ਮੁਖੀਆਂ ਨਾਲ ਕੀਤੀ ਇਕੱਤਰਤਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਨਵ-ਨਿਯੁਕਤ ਪ੍ਰਧਾਨ ਬੀਬੀ ਜਗੀਰ ਕੌਰ ਵੱਲੋਂ ਸ਼੍ਰੋਮਣੀ ਕਮੇਟੀ ਦੇ ਵਿਦਿਅਕ ਅਦਾਰਿਆਂ ਦੇ ਮੁਖੀਆਂ ਨਾਲ ਬੈਠਕ ਕੀਤੀ ਗਈ। ਸ੍ਰੀ ਗੁਰੂ ਨਾਨਕ ਦੇਵ ਜੀ ਨਾਲ ਸਬੰਧਤ ਇਤਿਹਾਸਕ ਗੁਰਦੁਆਰਾ ਸ੍ਰੀ ਬੇਰ ਸਾਹਿਬ ਸੁਲਤਾਨਪੁਰ ਲੋਧੀ ਦੇ ਇਕੱਤਰਤਾ ਘਰ ਵਿਖੇ ਕੀਤੀ ਗਈ ਇਸ ਇਕੱਤਰਤਾ ਦੌਰਾਨ ਸ਼੍ਰੋਮਣੀ ਕਮੇਟੀ ਦੇ ਸਿੱਖਿਆ ਡਾਇਰੈਕਟਰ ਡਾ. ਤੇਜਿੰਦਰ ਕੌਰ ਧਾਲੀਵਾਲ ਨੇ ਬੀਬੀ ਜਗੀਰ ਕੌਰ ਨੂੰ ਸ਼੍ਰੋਮਣੀ ਕਮੇਟੀ ਪ੍ਰਧਾਨ ਬਣਨ 'ਤੇ ਵਧਾਈ ਦਿੱਤੀ ਅਤੇ ਸ਼੍ਰੋਮਣੀ ਕਮੇਟੀ ਦੇ ਵਿਦਿਅਕ ਅਦਾਰਿਆਂ ਬਾਰੇ ਜਾਣਕਾਰੀ ਦਿੱਤੀ। ਇਸ ਮੌਕੇ ਬੀਬੀ ਜਗੀਰ ਕੌਰ ਨੇ ਕਿਹਾ ਕਿ ਵਿੱਦਿਆ ਦਾ ਸਬੰਧ ਸਿੱਧੇ ਤੌਰ 'ਤੇ ਮਨੁੱਖ ਦੀ ਸ਼ਖ਼ਸੀਅਤ ਉਸਾਰੀ ਨਾਲ ਜੁੜਿਆ ਹੋਇਆ ਹੈ ਅਤੇ ਹਰ ਅਧਿਆਪਕ ਦਾ ਫ਼ਰਜ਼ ਬਣਦਾ ਹੈ ਕਿ ਉਹ ਵਿਦਿਆਰਥੀਆਂ ਨੂੰ ਸਖ਼ਤ ਮਿਹਨਤ ਲਈ ਪ੍ਰੇਰਿਤ ਕਰਦਿਆਂ ਉਨ੍ਹਾਂ ਦੇ ਚੰਗੇ ਭਵਿੱਖ ਦਾ ਨਿਰਮਾਤਾ ਬਣੇ। ਉਨ੍ਹਾਂ ਕਿਹਾ ਕਿ ਹਰ ਅਧਿਆਪਕ ਨੂੰ ਇਕ ਬੇਹਤਰ ਮਾਰਗ-ਦਰਸ਼ਕ ਵਜੋਂ ਆਪਣੀ ਭੂਮਿਕਾ ਨਿਭਾਉਣੀ ਚਾਹੀਦੀ ਹੈ ਅਤੇ ਵਿਦਿਅਕ ਅਦਾਰਿਆਂ ਦੇ ਮੁਖੀਆਂ ਦੀ ਜ਼ੁੰਮੇਵਾਰੀ ਹੋਰ ਵੀ ਵੱਧ ਜਾਂਦੀ ਹੈ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਮੈਂਬਰ ਸ. ਸਰਵਨ

ਸਿੰਘ ਕੁਲਾਰ, ਸ. ਜਰਨੈਲ ਸਿੰਘ ਡੋਗਰਾਂਵਾਲਾ, ਬੀਬੀ ਗੁਰਪ੍ਰੀਤ ਕੌਰ ਰੂਹੀ, ਸਹਾਇਕ ਸਿੱਖਿਆ ਡਾਇਰੈਕਟਰ ਡਾ. ਪ੍ਰਭਜੀਤ ਕੌਰ, ਪ੍ਰਿੰਸੀਪਲ ਸਤਵੰਤ ਕੌਰ ਸਮੇਤ ਵੱਖ-ਵੱਖ ਕਾਲਜਾਂ ਦੇ ਪ੍ਰਿੰਸੀਪਲ ਮੌਜੂਦ ਸਨ।

੧ ਦਸੰਬਰ

# ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਵੱਲੋਂ ਅਧਿਕਾਰੀਆਂ ਨਾਲ ਮੀਟਿੰਗ ਦੌਰਾਨ ਪ੍ਰਬੰਧਾਂ ਦੀ ਸਮੀਖਿਆ

## ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਤੇ ਜਥੇਦਾਰ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਨਾਲ ਕੀਤੀ ਮੁਲਾਕਾਤ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਬਣਨ ਬਾਅਦ ਪਹਿਲੀ ਵਾਰ ਸ਼੍ਰੋਮਣੀ ਕਮੇਟੀ ਦਫ਼ਤਰ ਪੁੱਜੇ ਬੀਬੀ ਜਗੀਰ ਕੌਰ ਦਾ ਸ਼੍ਰੋਮਣੀ ਕਮੇਟੀ ਅਧਿਕਾਰੀਆਂ ਵੱਲੋਂ ਨਿੱਘਾ ਸਵਾਗਤ ਕੀਤਾ ਗਿਆ। ਇਸ ਤੋਂ ਪਹਿਲਾਂ ਬੀਬੀ ਜਗੀਰ ਕੌਰ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋ ਕੇ ਸ਼ਰਧਾ ਪ੍ਰਗਟਾਈ ਅਤੇ ਉਨ੍ਹਾਂ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਅਤੇ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ ਨਾਲ ਵੀ ਮੁਲਾਕਾਤ ਕੀਤੀ। ਬੀਬੀ ਜਗੀਰ ਕੌਰ ਨਾਲ ਨਵ-ਨਿਯੁਕਤ ਸੀਨੀਅਰ ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵਡ, ਜਨਰਲ ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ ਅਤੇ ਆਨਰੇਰੀ ਮੁੱਖ ਸਕੱਤਰ ਨਿਯੁਕਤ ਹੋਏ ਐਵੋਡਕੇਟ ਹਰਜਿੰਦਰ ਸਿੰਘ ਵੀ ਮੌਜੂਦ ਸਨ। ਇਸ ਮੌਕੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਅਤੇ ਜਥੇਦਾਰ ਗਿਆਨੀ ਰਘਬੀਰ ਸਿੰਘ ਨੇ ਬੀਬੀ ਜਗੀਰ ਕੌਰ, ਸ. ਸੁਰਜੀਤ ਸਿੰਘ ਭਿੱਟੇਵਡ, ਐਡਵੋਕੇਟ ਭਗਵੰਤ ਸਿੰਘ ਸਿਆਲਕਾ ਅਤੇ ਐਡਵੋਕੇਟ ਹਰਜਿੰਦਰ ਸਿੰਘ ਨੂੰ ਗੁਰੂ ਬਖ਼ਸ਼ਿਸ਼ ਸਿਰੋਪਾਓ ਦੇ ਕੇ ਸਨਮਾਨਿਤ ਕੀਤਾ। ਉਨ੍ਹਾਂ ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਅਤੇ ਜਥੇਦਾਰ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਨਾਲ ਕੌਮੀ ਮਸਲਿਆਂ 'ਤੇ ਵਿਚਾਰ-ਵਟਾਂਦਰਾਂ ਵੀ ਕੀਤਾ।

ਇਸੇ ਦੌਰਾਨ ਬੀਬੀ ਜਗੀਰ ਕੌਰ ਨੇ ਸ਼੍ਰੋਮਣੀ ਕਮੇਟੀ ਦੇ ਮੁੱਖ ਦਫ਼ਤਰ ਵਿਖੇ ਅਧਿਕਾਰੀਆਂ ਨਾਲ ਮੀਟਿੰਗ ਕਰਕੇ ਪ੍ਰਬੰਧਕੀ ਢਾਂਚੇ ਦੀ ਸਮੀਖਿਆ ਕੀਤੀ। ਉਨ੍ਹਾਂ ਸ਼੍ਰੋਮਣੀ ਕਮੇਟੀ ਦੇ ਪ੍ਰਬੰਧਾਂ ਨੂੰ ਹੋਰ ਚੁਸਤ ਦੁਰੱਸਤ ਕਰਨ ਲਈ ਵਿਚਾਰ-ਵਟਾਂਦਰਾਂ ਕੀਤਾ। ਉਨ੍ਹਾਂ ਆਖਿਆ ਕਿ ਸ਼੍ਰੋਮਣੀ ਕਮੇਟੀ ਇਕ ਸੰਗਤੀ ਅਦਾਰਾ ਹੋਣ ਕਾਰਨ ਇਸ ਦੇ ਪ੍ਰਬੰਧਕੀ ਕਾਰਜਾਂ ਵਿਚ ਆਪਸੀ ਸਹਿਯੋਗ ਦੀ ਭਾਵਨਾ ਵੱਡਾ ਮਹੱਤਵ ਰੱਖਦੀ ਹੈ, ਇਸ ਲਈ ਆਪਸੀ ਮਿਲਵਰਤਨ ਨਾਲ ਸੰਸਥਾ ਦੇ ਕਾਰਜ ਕੀਤੇ ਜਾਣ। ਉਨ੍ਹਾਂ ਕਿਹਾ ਹਰ ਅਧਿਕਾਰੀ ਆਪਣੀ ਡਿਊਟੀ ਪ੍ਰਤੀ ਜ਼ੁੰਮੇਵਾਰ ਹੋਵੇਗਾ ਅਤੇ ਕਿਸੇ ਵੀ ਕੁਤਾਹੀ ਕਰਨ ਵਾਲੇ ਨੂੰ ਬਖ਼ਸ਼ਿਆਂ ਨਹੀਂ ਜਾਵੇਗਾ। ਬੀਬੀ ਜਗੀਰ ਕੌਰ ਨੇ ਭਵਿੱਖ ਵਿਚ ਆਉਣ ਵਾਲੀਆਂ ਇਤਿਹਾਸਕ ਸ਼ਤਾਬਦੀਆਂ ਨੂੰ ਪੰਥਕ ਰਵਾਇਤਾਂ ਅਨੁਸਾਰ ਮਨਾਉਣ ਲਈ ਵੀ ਮੁੱਢਲੀ ਰੂਪ-ਰੇਖਾ 'ਤੇ ਵਿਚਾਰ ਕੀਤੀ।

ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਦੇ ਦਫ਼ਤਰ ਪੁੱਜਣ ਮੌਕੇ ਸਵਾਗਤ ਕਰਨ ਵਾਲਿਆਂ ਵਿਚ ਸਾਬਕਾ ਸੀਨੀਅਰ ਮੀਤ ਪ੍ਰਧਾਨ ਭਾਈ ਰਜਿੰਦਰ ਸਿੰਘ ਮਹਿਤਾ, ਬਾਬਾ ਚਰਨਜੀਤ ਸਿੰਘ ਜੱਸੋਵਾਲ, ਭਾਈ ਅਜਾਇਬ ਸਿੰਘ ਅਭਿਆਸੀ, ਸ. ਗੁਰਨਾਮ ਸਿੰਘ ਜੱਸਲ, ਯੂਥ ਅਕਾਲੀ ਆਗੂ ਸ. ਯੁਵਰਾਜ ਭੁਪਿੰਦਰ ਸਿੰਘ, ਬੀਬੀ ਰਜਨੀਤ ਕੌਰ, ਸਕੱਤਰ ਸ. ਮਹਿੰਦਰ ਸਿੰਘ ਆਹਲੀ, ਸ. ਸੁਖਦੇਵ ਸਿੰਘ ਭੂਰਾਕੋਹਨਾ, ਸ. ਪਰਮਜੀਤ ਸਿੰਘ ਸਰੋਆ, ਸ. ਪ੍ਰਤਾਪ ਸਿੰਘ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਸਕੱਤਰ ਸਿੰਘ, ਸ. ਬਲਵਿੰਦਰ ਸਿੰਘ ਕਾਹਲਵਾਂ, ਮੈਨੇਜਰ ਸ. ਮੁਖਤਾਰ ਸਿੰਘ, ਸ. ਗੁਰਿੰਦਰ ਸਿੰਘ ਮਥਰੇਵਾਲ, ਸ.

ਸਿਮਰਜੀਤ ਸਿੰਘ, ਸ. ਸਤਬੀਰ ਸਿੰਘ ਧਾਮੀ, ਸ. ਜੋਗਿੰਦਰ ਸਿੰਘ ਅਦਲੀਵਾਲ, ਸ. ਬਲਵਿੰਦਰ ਸਿੰਘ ਜੌੜਾਸਿੰਘਾ, ਸ. ਮਲਕੀਤ ਸਿੰਘ ਬਹਿੜਵਾਲ, ਬਾਬਾ ਅਮਰੀਕ ਸਿੰਘ ਆਦਿ ਮੌਜੂਦ ਸਨ। ੨ ਦਸੰਬਰ

# ਸ਼੍ਰੋਮਣੀ ਕਮੇਟੀ ਦੇ ਆਨਰੇਰੀ ਮੁੱਖ ਸਕੱਤਰ ਐਡਵੋਕੇਟ ਹਰਜਿੰਦਰ ਸਿੰਘ ਨੇ ਅਹੁਦਾ ਸੰਭਾਲਿਆ

## ਬੀਬੀ ਜਗੀਰ ਕੌਰ ਸਮੇਤ ਹੋਰਨਾਂ ਨੇ ਦਿੱਤੀਆਂ ਸ਼ੁੱਭ ਕਾਮਨਾਵਾਂ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਆਨਰੇਰੀ ਮੁੱਖ ਸਕੱਤਰ ਨਿਯੁਕਤ ਕੀਤੇ ਗਏ ਐਵੋਡਕੇਟ ਹਰਜਿੰਦਰ ਸਿੰਘ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ, ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਤੇ ਹੋਰ ਅਹੁਦੇਦਾਰਾਂ ਦੀ ਹਾਜ਼ਰੀ ਵਿਚ ਆਪਣਾ ਅਹੁਦਾ ਸੰਭਾਲ ਲਿਆ। ਸ਼੍ਰੋਮਣੀ ਕਮੇਟੀ ਦੇ ਲੰਮੇ ਅਰਸੇ ਤੋਂ ਮੈਂਬਰ ਚੱਲੇ ਆ ਰਹੇ ਐਡਵੋਕੇਟ ਹਰਜਿੰਦਰ ਸਿੰਘ ਪਿਛਲੇ ਸਾਲ ਜਨਰਲ ਸਕੱਤਰ ਵਜੋਂ ਵੀ ਸੇਵਾਵਾਂ ਨਿਭਾ ਚੁੱਕੇ ਹਨ। ਉਨ੍ਹਾਂ ਨੂੰ ਅੱਜ ਅਹੁਦਾ ਸੰਭਾਲਣ ਸਮੇਂ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ, ਸੀਨੀਅਰ ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵਡ, ਜਨਰਲ ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਮੈਂਬਰ ਭਾਈ ਰਜਿੰਦਰ ਸਿੰਘ ਮਹਿਤਾ, ਸ. ਗੁਰਬਖ਼ਸ਼ ਸਿੰਘ ਖਾਲਸਾ, ਭਾਈ ਅਜਾਇਬ ਸਿੰਘ ਅਭਿਆਸੀ, ਸ. ਗੁਰਨਾਮ ਸਿੰਘ ਜੱਸਲ ਸਮੇਤ ਸ਼੍ਰੋਮਣੀ ਕਮੇਟੀ ਅਧਿਕਾਰੀਆਂ ਨੇ ਗੁਰੂ ਬਖ਼ਸ਼ਿਸ਼ ਸਿਰੋਪਾਓ ਦੇ ਕੇ ਸਨਮਾਨਿਤ ਕੀਤਾ। ਇਸ ਤੋਂ ਪਹਿਲਾਂ ਐਡਵੋਕੇਟ ਹਰਜਿੰਦਰ ਸਿੰਘ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਗੁਰੂ ਸਾਹਿਬ ਦਾ ਸ਼ੁਕਰਾਨਾ ਕਰਨ ਪੁੱਜੇ।

ਇਸੇ ਦੌਰਾਨ ਗੱਲਬਾਤ ਕਰਦਿਆਂ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਨੇ ਜਿਥੇ ਸ. ਹਰਜਿੰਦਰ ਸਿੰਘ ਨੂੰ ਸ਼ੁਭ ਇਛਾਵਾਂ ਦਿੱਤੀਆਂ, ਉਥੇ ਹੀ ਪ੍ਰਬੰਧ ਨੂੰ ਕੁਸ਼ਲਤਾ ਨਾਲ ਚਲਾਉਣ ਦੀ ਆਸ ਵੀ ਪ੍ਰਗਟਾਈ। ਇਸ ਮੌਕੇ ਮੁੱਖ ਸਕੱਤਰ ਐਡਵੋਕੇਟ ਹਰਜਿੰਦਰ ਸਿੰਘ ਨੇ ਕਿਹਾ ਕਿ ਸਿੱਖ ਸੰਸਥਾ ਸ਼੍ਰੋਮਣੀ ਕਮੇਟੀ ਦੇ ਪ੍ਰਬੰਧ ਨੂੰ ਚਲਾਉਣ ਲਈ ਇਸ ਦੇ ਇਤਿਹਾਸ ਅਤੇ ਰਵਾਇਤਾਂ ਦੇ ਨਾਲ-ਨਾਲ ਮੌਜੂਦਾ ਪ੍ਰਸਥਿਤੀਆਂ ਨੂੰ ਵੀ ਧਿਆਨ ਵਿਚ ਰੱਖਿਆ ਜਾਵੇਗਾ। ਉਨ੍ਹਾਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ, ਅਹੁਦੇਦਾਰਾਂ ਅਤੇ ਸਮੂਹ ਮੈਂਬਰਾਂ ਦਾ ਧੰਨਵਾਦ ਵੀ ਕੀਤਾ। ਇਸ ਮੌਕੇ ਹੋਰਨਾਂ ਤੋਂ ਇਲਾਵਾ ਯੂਥ ਅਕਾਲੀ ਆਗੂ ਸ. ਯੁਵਰਾਜ ਭੁਪਿੰਦਰ ਸਿੰਘ, ਬੀਬੀ ਰਜਨੀਤ ਕੌਰ, ਸਕੱਤਰ ਸ. ਮਹਿੰਦਰ ਸਿੰਘ ਆਹਲੀ, ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ, ਸ. ਪਰਮਜੀਤ ਸਿੰਘ ਸਰੋਆ, ਸ. ਪ੍ਰਤਾਪ ਸਿੰਘ, ਭਾਈ ਅਮਰੀਕ ਸਿੰਘ ਭਾਗੋਵਾਲ, ਸ. ਰਵਿੰਦਰਪਾਲ ਸਿੰਘ ਸੂਚ, ਸ. ਸਰਬਜੀਤ ਸਿੰਘ ਥਿਆੜਾ, ਸ. ਗੁਰਜੀਤ ਸਿੰਘ ਨੀਲਾ ਨਲੋਆ, ਸ. ਅਤਿੰਦਰਪਾਲ ਸਿੰਘ ਧੱਗੜ, ਸ. ਹਰਜੋਤ ਸਿੰਘ ਕੰਵਲ ਆਦਿ ਮੌਜੂਦ ਸਨ। ੨ ਦਸੰਬਰ

# ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੀਆਂ ਦੀਵਾਰਾਂ ਨੂੰ ਸਲ੍ਹਾਬ ਤੋਂ ਬਚਾਉਣ ਲਈ ਸੇਵਾ ਆਰੰਭ

ਅੰਮ੍ਰਿਤਸਰ- ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੀਆਂ ਦੀਵਾਰਾਂ ਨੂੰ ਸਲ੍ਹਾਬ ਤੋਂ ਬਚਾਉਣ ਲਈ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਮਾਹਿਰਾਂ ਦੀ ਰਾਇ ਨਾਲ ਰੱਖ-ਰਖਾਅ ਅਤੇ ਸਾਂਭ-ਸੰਭਾਲ ਦਾ ਕਾਰਜ ਕੀਤਾ ਜਾ ਰਿਹਾ ਹੈ। ਇਸ ਸਬੰਧ ਵਿਚ ਗੁਰੂ ਨਿਸ਼ਕਾਮ ਸੇਵਕ ਜਥਾ ਬਰਮਿੰਘਮ ਦੇ ਮੁਖੀ ਭਾਈ ਮਹਿੰਦਰ ਸਿੰਘ ਨੂੰ ਸੇਵਾ ਸੌਂਪੀ ਗਈ ਹੈ। ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ

ਜਗਤਾਰ ਸਿੰਘ ਅਤੇ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਦੀ ਮੌਜੂਦਗੀ ਵਿਚ ਅੱਜ ਇਸ ਕਾਰਜ ਦੀ ਅਰਦਾਸ ਉਪਰੰਤ ਆਰੰਭਤਾ ਕੀਤੀ ਗਈ। ਮੁੱਢਲੇ ਤੌਰ 'ਤੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੀਆਂ ਦੀਵਾਰਾਂ ਦੀ ੩-ਡੀ ਸਕੈਨਿੰਗ ਦੇ ਨਾਲ-ਨਾਲ ਆਈ.ਆਰ.ਐਸ. ਸਕੈਨਿੰਗ, ਜੀ.ਪੀ.ਆਰ. ਸਕੈਨਿੰਗ ਅਤੇ ਟੋਮੋਗ੍ਰਾਫੀ ਕੀਤੀ ਜਾਵੇਗੀ। ਇਸ ਰਾਹੀਂ ਸਲ੍ਹਾਬ ਦੇ ਕਾਰਨਾਂ ਦਾ ਪਤਾ ਲਗਾਇਆ ਜਾਵੇਗਾ। ਗੁਰੂ ਨਿਸ਼ਕਾਮ ਸੇਵਕ ਜਥੇ ਦੇ ਪ੍ਰਤੀਨਿਧ ਭਾਈ ਇੰਦਰਜੀਤ ਸਿੰਘ ਨੇ ਦੱਸਿਆ ਕਿ ਇਸ ਸੇਵਾ ਲਈ ਆਈ.ਆਈ.ਟੀ. ਰੁੜਕੀ ਦੇ ਪ੍ਰੋਫੈਸਰ ਡਾ. ਭੁਪਿੰਦਰ ਸਿੰਘ, ਆਈ.ਆਈ.ਟੀ. ਮਦਰਾਸ ਦੇ ਪ੍ਰੋ: ਡਾ. ਸਵਾਤੀ ਅਤੇ ਬੜੋਦਾ ਤੋਂ ਮਾਹਿਰ ਇੰਜੀ: ਕਜਾਦ ਦੀਆਂ ਤਕਨੀਕੀ ਸੇਵਾਵਾਂ ਲਈਆਂ ਗਈਆਂ ਹਨ। ਉਨ੍ਹਾਂ ਦੱਸਿਆ ਕਿ ਸਕੈਨਿੰਗ ਮਗਰੋਂ ਸਲ੍ਹਾਬ ਦੇ ਕਾਰਨਾਂ ਦਾ ਪਤਾ ਲਗਾ ਕੇ ਇਸ ਦਾ ਢੁਕਵਾਂ ਹੱਲ ਕੀਤਾ ਜਾਵੇਗਾ। ਰਸਮੀਂ ਤੌਰ 'ਤੇ ਸੇਵਾ ਆਰੰਭ ਕਰਨ ਸਮੇਂ ਸੀਨੀਅਰ ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵਡ, ਜਨਰਲ ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਮੈਂਬਰ ਭਾਈ ਰਜਿੰਦਰ ਸਿੰਘ ਮਹਿਤਾ, ਸ. ਗੁਰਬਖਸ਼ ਸਿੰਘ ਖ਼ਾਲਸਾ, ਮੁੱਖ ਸਕੱਤਰ ਐਡਵੋਕੇਟ ਹਰਜਿੰਦਰ ਸਿੰਘ, ਯੂਥ ਅਕਾਲੀ ਆਗੂ ਸ. ਯੁਵਰਾਜ ਭੁਪਿੰਦਰ ਸਿੰਘ, ਬੀਬੀ ਰਜਨੀਤ ਕੌਰ, ਸਕੱਤਰ ਸ. ਮਹਿੰਦਰ ਸਿੰਘ ਆਹਲੀ, ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ, ਸ. ਪ੍ਰਤਾਪ ਸਿੰਘ, ਮੈਨੇਜਰ ਸ. ਮੁਖਤਾਰ ਸਿੰਘ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਬਾਬਾ ਅਮਰੀਕ ਸਿੰਘ, ਸ. ਮਲਕੀਤ ਸਿੰਘ ਬਹਿੜਵਾਲ ਆਦਿ ਮੌਜੂਦ ਸਨ।

੨ ਦਸੰਬਰ

# ਪੰਥਕ ਜਾਹੋ ਜਲਾਲ ਨਾਲ ਮਨਾਇਆ ਗਿਆ ਸ਼੍ਰੋਮਣੀ ਕਮੇਟੀ ਦਾ ਸੌ ਸਾਲਾ ਸਥਾਪਨਾ ਦਿਵਸ

## ਖ਼ੁਦ ਮੁਖ਼ਤਿਆਰ ਸੰਸਥਾ ਹੋਣ ਕਰਕੇ ਸਰਕਾਰਾਂ ਨੂੰ ਹਮੇਸ਼ਾ ਚੁੱਭਦੀ ਹੈ ਸ਼੍ਰੋਮਣੀ ਕਮੇਟੀ- ਗਿਆਨੀ ਹਰਪ੍ਰੀਤ ਸਿੰਘ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦਾ ੧੦੦ ਸਾਲਾ ਸਥਾਪਨਾ ਦਿਵਸ ਅੰਮ੍ਰਿਤਸਰ ਵਿਖੇ ਖ਼ਾਲਸਈ ਸ਼ਾਨੋ-ਸ਼ੋਕਤ ਨਾਲ ਮਨਾਇਆ ਗਿਆ। ਇਸ ਤੋਂ ਪਹਿਲਾਂ ਸਵੇਰੇ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਪਾਏ ਗਏ, ਉਪਰੰਤ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸ੍ਰੀ ਗੁਰੂ ਗ੍ਰੰਥ ਸਾਹਿਬ ਦੀ ਹਜ਼ੂਰੀ 'ਚ ਵਿਸ਼ਾਲ ਪੰਥਕ ਸਮਾਗਮ ਦੌਰਾਨ ਸਿੰਘ ਸਾਹਿਬਾਨ ਅਤੇ ਪੰਥ ਦੀਆਂ ਸਿਰਮੌਰ ਸ਼ਖ਼ਸੀਅਤਾਂ ਨੇ ਸ਼ਮੂਲੀਅਤ ਕੀਤੀ।

ਇਸ ਮੌਕੇ ਵੱਖ-ਵੱਖ ਪੰਥਕ ਬੁਲਾਰਿਆਂ ਨੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਇਤਿਹਾਸਕ ਪਿਛੋਕੜ, ਪਿਛਲੇ ਸੌ ਸਾਲਾ ਇਤਿਹਾਸ ਦੀਆਂ ਪ੍ਰਾਪਤੀਆਂ, ਮੌਜੂਦਾ ਸਮੱਸਿਆਵਾਂ ਤੇ ਚੁਣੌਤੀਆਂ 'ਤੇ ਮੰਥਨ ਕਰਦਿਆਂ ਭਵਿੱਖੀ ਯੋਜਨਾਵਾਂ ਉਲੀਕਣ 'ਤੇ ਜ਼ੋਰ ਦਿੱਤਾ। ਇਸ ਮੌਕੇ ਜਿਥੇ ਪੰਥਕ ਏਕਤਾ ਅਤੇ ਗੁਰਦੁਆਰਿਆਂ ਦੇ ਇਕ ਰੂਪ ਪ੍ਰਬੰਧਾਂ ਲਈ ਸ਼੍ਰੋਮਣੀ ਕਮੇਟੀ ਦੀ ਭੂਮਿਕਾ ਦੀ ਸ਼ਲਾਘਾ ਕੀਤੀ ਗਈ, ਉਥੇ ਹੀ ਸਰਕਾਰਾਂ ਵੱਲੋਂ ਸ਼੍ਰੋਮਣੀ ਕਮੇਟੀ ਨੂੰ ਕਮਜ਼ੋਰ ਕਰਨ ਦੀ ਸਾਜ਼ਿਸ਼ਾਂ ਤੋਂ ਵੀ ਪੰਥ ਨੂੰ ਸੁਚੇਤ ਰਹਿਣ ਦਾ ਹੋਕਾ ਦਿੱਤਾ ਗਿਆ। ਇਸ ਇਤਿਹਾਸਕ ਇਕੱਠ ਵਿਚ ਵੱਖ-ਵੱਖ ਪੰਥ ਅਤੇ ਸਮਾਜਿਕ ਸਰੋਕਾਰਾਂ ਨਾਲ ਸਬੰਧ ਰੱਖਦੇ ੧੧ ਵਿਸ਼ੇਸ਼ ਮਤੇ ਜੈਕਾਰਿਆਂ ਦੀ ਗੂੰਜ ਵਿਚ ਪਾਸ ਕੀਤੇ ਗਏ।

ਪੰਥਕ ਸਮਾਗਮ ਦੌਰਾਨ ਅੱਜ ਦੇ ਦਿਨ ਕੌਮ ਦੇ ਨਾਂ ਸੰਦੇਸ਼ ਦਿੰਦਿਆਂ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਨੇ ਕਿਹਾ ਕਿ ਕੇਂਦਰ ਦੀਆਂ ਸਰਕਾਰਾਂ ਨੇ ਹਮੇਸ਼ਾ ਸਿੱਖਾਂ ਪ੍ਰਤੀ

ਬੇਰੁਖੀ ਵਾਲਾ ਵਤੀਰਾ ਅਪਣਾਈ ਰੱਖਿਆ ਹੈ। ਗਿਆਨੀ ਹਰਪ੍ਰੀਤ ਸਿੰਘ ਨੇ ਕਿਹਾ ਕਿ ਅਜ਼ਾਦੀ ਤੋਂ ਬਾਅਦ ਸਿੱਖਾਂ ਅੱਗੇ ਹਮੇਸ਼ਾ ਹੀ ਚੁਣੌਤੀਆਂ ਦਰਪੇਸ਼ ਰਹੀਆਂ ਹਨ, ਜੋ ਅਜੋਕੇ ਸਮੇਂ 'ਚ ਵੀ ਜਾਰੀ ਹਨ। ਉਨ੍ਹਾਂ ਸ਼੍ਰੋਮਣੀ ਕਮੇਟੀ ਦੀ ਸਥਾਪਨਾ ਲਈ ਯੋਗਦਾਨ ਪਾਉਣ ਵਾਲੀਆਂ ਪੰਥਕ ਸਖਸ਼ੀਅਤਾਂ ਨੂੰ ਸਤਿਕਾਰ ਭੇਂਟ ਕਰਦਿਆਂ ਕਿਹਾ ਕਿ ਇਹ ਸੰਸਥਾ ਕੌਮ ਦੀ ਉਚ ਦਮਲਾੜੀ ਸੰਸਥਾ ਹੈ, ਜਿਸ ਨੇ ਆਪਣੇ ੧੦੦ ਸਾਲ ਦੇ ਸਫ਼ਰ ਦੌਰਾਨ ਵੱਡੀਆਂ ਪ੍ਰਾਪਤੀਆਂ ਕੀਤੀਆਂ ਹਨ। ਉਨ੍ਹਾਂ ਆਖਿਆ ਕਿ ਸਿੱਖ ਸੰਸਥਾ ਨੂੰ ਹਕਮੂਤਾਂ ਵਲੋਂ ਇਸ ਲਈ ਨਿਸ਼ਾਨਾ ਬਣਾਇਆ ਜਾਂਦਾ ਹੈ ਕਿ ਕਿਉਂਕਿ ਉਹ ਸਮਝਦੇ ਹਨ ਕਿ ਸ਼੍ਰਮਣੀ ਕਮੇਟੀ ਸਟੇਟ ਦੇ ਅੰਦਰ ਇਕ ਸਟੇਟ ਵਾਂਗ ਹੈ। ਇਸੇ ਲਈ ਹੀ ਇਹ ਸੰਸਥਾ ਸਰਕਾਰਾਂ ਨੂੰ ਚੁੱਭਦੀ ਰਹੀ ਹੈ। ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਨੇ ਕਿਹਾ ਕਿ ਮੌਜੂਦਾ ਕੇਂਦਰ ਸਰਕਾਰ ਵੀ ਸਿੱਖਾਂ ਦੀ ਹਮਦਰਦ ਨਹੀਂ ਹੈ। ਉਨ੍ਹਾਂ ਗੁਰਬਾਣੀ, ਨਿਤਨੇਮ, ਇਤਿਹਾਸ, ਸੰਪਰਦਾਵਾਂ, ਸੰਸਥਾਵਾਂ, ਅੰਮ੍ਰਿਤ ਅਤੇ ਸਿੱਖ ਸਿਧਾਂਤਾਂ ਨੂੰ ਚੁਣੌਤੀ ਦੇਣ ਵਾਲੇ ਲੋਕਾਂ ਤੋਂ ਸੰਗਤ ਨੂੰ ਸੁਚੇਤ ਕਰਦਿਆਂ ਆਖਿਆ ਕਿ ਅੱਜ ਅਜਿਹੀਆਂ ਸ਼ਕਤੀਆਂ ਦਾ ਸਾਂਝੇ ਯਤਨਾਂ ਨਾਲ ਮੁਕਾਬਲਾ ਕਰਨਾ ਜ਼ਰੂਰੀ ਹੈ। ਉਨ੍ਹਾਂ ਸ਼੍ਰੋਮਣੀ ਅਕਾਲੀ ਦਲ ਨੂੰ ਮੁਖਾਤਿਬ ਹੁੰਦਿਆਂ ਕਿਹਾ ਕਿ ਇਹ ਵੀ ਆਪਣੇ ੧੦੦ ਸਾਲਾ ਸਥਾਪਨਾ ਦਿਵਸ ਨੂੰ ਸਮਰਪਿਤ ਹੁੰਦਿਆਂ ਪਿੰਡ ਪੱਧਰ ਤੋਂ ਆਪਣੇ ਪੰਥਕ ਸਫਰ ਦਾ ਨਵਾਂ ਅਧਿਆਇ ਸ਼ੁਰੂ ਕਰੇ। ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਨੇ ਸਿੱਖ ਸੰਸਥਾ ਸ੍ਰੋਮਣੀ ਕਮੇਟੀ ਕਮਜ਼ੋਰ ਕਰਨ ਵਾਲੀਆਂ ਤਾਕਤਾਂ ਦੇ ਮਾਮਲੇ ਨੂੰ ਗੰਭੀਰਤਾ ਨਾਲ ਲੈਂਦਿਆਂ ਕਿਹਾ ਕਿ ਅਜਿਹੀਆਂ ਸ਼ਕਤੀਆਂ ਦੇ ਮੁਕਾਬਲੇ ਲਈ ਸਮੁੱਚਾ ਪੰਥ ਇਕਜੁੱਟ ਹੋਵੇ। ਉਨ੍ਹਾਂ ਕਿਹਾ ਕਿ ਸਵਾਲ ਪੁੱਛਣ ਦਾ ਹਰਇਕ ਨੂੰ ਹੱਕ ਹੈ, ਪਰ ਇਸ ਦੀ ਇਕ ਮਰਯਾਦਾ ਹੋਣੀ ਚਾਹੀਦੀ ਹੈ। ਉਨ੍ਹਾਂ ਕਿਹਾ ਕਿ ਪਿਛਲੇ ਦਿਨਾਂ ਅੰਦਰ ਸ਼੍ਰੋਮਣੀ ਕਮੇਟੀ ਦੇ ਦਫ਼ਤਰ ਸਾਹਮਣੇ ਵਾਪਰੀਆਂ ਘਟਨਾਵਾਂ ਦੁਖਦਾਈ ਹਨ ਅਤੇ ਸਿੱਖਾਂ ਨੂੰ ਅਜਿਹੀਆਂ ਘਟਨਾਵਾਂ ਪਿੱਛੇ ਕੰਮ ਕਰਨ ਵਾਲੀਆਂ ਸ਼ਕਤੀਆਂ ਦੀ ਪਛਾਣ ਕਰਨੀ ਚਾਹੀਦੀ ਹੈ। ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪਾਂ ਦੇ ਮਾਮਲੇ ਵਿਚ ਜਥੇਦਾਰ ਸ੍ਰੀ ਅਕਾਲ ਤਖਤ ਸਾਹਿਬ ਨੇ ਸਪੱਸ਼ਟ ਕਿਹਾ ਕਿ ਇਹ ਮਾਮਲਾ ਪ੍ਰਬੰਧਕੀ ਅਤੇ ਹੇਰਾਫੇਰੀ ਨਾਲ ਜੁੜਿਆ ਹੋਇਆ ਹੈ ਨਾ ਕਿ ਬੇਅਦਬੀ ਨਾਲ। ਉਨ੍ਹਾਂ ਕਿਹਾ ਕਿ ਇਸ ਮਾਮਲੇ ਵਿਚ ਸ੍ਰੀ ਅਕਾਲ ਤਖਤ ਸਾਹਿਬ ਨੇ ਨਿਰਪੱਖ ਜਾਂਚ ਕਰਵਾਈ ਹੈ ਅਤੇ ਪੰਥ ਨੂੰ ਇਸ 'ਤੇ ਸ਼ੱਕ ਨਹੀਂ ਕਰਨਾ ਚਾਹੀਦਾ। ਉਨ੍ਹਾਂ ਸੌ ਸਾਲਾ ਸਥਾਪਨਾ ਦਿਵਸ ਦੀ ਖ਼ਾਲਸਾ ਪੰਥ ਨੂੰ ਵਧਾਈ ਵੀ ਦਿੱਤੀ।

**ਧਰਮ ਪ੍ਰਚਾਰ, ਸਿੱਖ ਸਮੱਸਿਆਵਾਂ ਦੇ ਹੱਲ, ਵਿਦਿਆ ਦੇ ਪ੍ਰਸਾਰ ਅਤੇ ਵਾਤਾਵਰਣ ਦੇ ਸੁਧਾਰ ਲਈ ਕੀਤੇ ਜਾਣਗੇ ਯਤਨ-ਭਾਈ ਲੌਂਗੋਵਾਲ-** ਇਸ ਮੌਕੇ ਸੰਬੋਧਨ ਕਰਦਿਆਂ ਭਾਈ ਗੋਬਿੰਦ ਸਿੰਘ ਲੌਂਗੋਵਾਲ ਨੇ ਗੁਰਦੁਆਰਾ ਪ੍ਰਬੰਧ ਸੁਧਾਰ ਲਹਿਰ ਤੋਂ ਲੈ ਕੇ ਹੁਣ ਤੱਕ ਸ਼੍ਰੋਮਣੀ ਕਮੇਟੀ ਦੇ ਸਫ਼ਰ 'ਤੇ ਝਾਤ ਪਾਉਂਦਿਆਂ ਭਵਿੱਖ ਵਿਚ ਹੋਰ ਦ੍ਰਿੜ੍ਹਤਾ ਨਾਲ ਪੰਥਕ ਸੇਵਾਵਾਂ ਨਿਭਾਉਣ ਦਾ ਪੰਥ ਨੂੰ ਭਰੋਸਾ ਦਿੱਤਾ। ਉਨ੍ਹਾਂ ਕਿਹਾ ਕਿ ਅੱਜ ਨਾ ਕੇਵਲ ਗੁਰਦੁਆਰਾ ਪ੍ਰਬੰਧਾਂ ਬਲਕਿ ਸਮੁੱਚੀ ਮਾਨਵਤਾ ਦੀ ਸੇਵਾ ਵਿਚ ਸ਼੍ਰੋਮਣੀ ਕਮੇਟੀ ਦੀ ਵਿਲੱਖਣ ਦੇਣ ਹੈ। ਇਸ ਮੌਕੇ ਉਨ੍ਹਾਂ ਸ਼੍ਰੋਮਣੀ ਕਮੇਟੀ ਦਾ ਭਵਿੱਖੀ ਏਜੰਡੇ ਦਾ ਐਲਾਨ ਕਰਦਿਆਂ ਧਰਮ ਪ੍ਰਚਾਰ ਦੀ ਲਹਿਰ ਨੂੰ ਅਧੁਨਿਕ ਸਾਧਨਾਂ ਦੀ ਵਰਤੋਂ ਨਾਲ ਹੋਰ ਪ੍ਰਚੰਡ ਕਰਨ ਦੀ ਵਚਨਬਧਤਾ ਪ੍ਰਗਟਾਈ। ਇਸ ਦੇ ਨਾਲ ਹੀ ਉਨ੍ਹਾਂ ਸ਼੍ਰੋਮਣੀ ਕਮੇਟੀ ਦੀਆਂ ਜ਼ੁੰਮੇਵਾਰੀਆਂ ਦੇ ਅਹਿਸਾਸ ਦਾ ਪ੍ਰਗਟਾਵਾ ਕਰਦਿਆਂ ਵਿਸ਼ਵ ਭਰ ਦੇ ਸਿੱਖਾਂ ਲਈ ਗੁਰਮਤਿ ਅਨੁਸਾਰ ਸੇਵਾ ਨਿਭਾਉਣ, ਵਿਦਿਆ ਦੇ ਪ੍ਰਚਾਰ ਪ੍ਰਸਾਰ ਅਤੇ ਵੱਖ-ਵੱਖ ਥਾਵਾਂ 'ਤੇ ਵੱਸ ਰਹੇ ਸਿੱਖਾਂ ਦੀਆਂ ਸਮੱਸਿਆਵਾਂ ਦੇ ਹੱਲ ਲਈ ਵਿਸ਼ਵ ਪੱਧਰੀ ਸਲਾਹਕਾਰ ਕਮੇਟੀ ਦੇ ਗਠਨ ਦਾ ਐਲਾਨ ਵੀ ਕੀਤਾ। ਇਸ ਤੋਂ ਇਲਾਵਾ ਵੱਧ ਰਹੇ ਪ੍ਰਦੂਸ਼ਣ ਦੇ ਹੱਲ ਲਈ ਵਾਤਾਵਰਨ ਲਹਿਰ ਤਹਿਤ ਹਰ ਗੁਰਦੁਆਰਾ ਸਾਹਿਬ ਤੋਂ ਬੂਟਾ ਪ੍ਰਸ਼ਾਦ ਦੇਣ, ਪਿੰਡਾਂ ਕਸਬਿਆਂ ਸ਼ਹਿਰਾਂ ਵਿਚ ਗ੍ਰੰਥੀ

*(ਬਾਕੀ ਪੰਨਾ ੪੩ 'ਤੇ)*

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਜਨਰਲ ਇਜਲਾਸ ਦੌਰਾਨ ਪ੍ਰਧਾਨ ਚੁਣੇ ਜਾਣ ਉਪਰੰਤ ਮੈਂਬਰ ਸਾਹਿਬਾਨ ਨੂੰ ਸੰਬੋਧਨ ਕਰਦੇ ਹੋਏ ਬੀਬੀ ਜਗੀਰ ਕੌਰ। (27 ਨਵੰਬਰ)

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਜਨਰਲ ਇਜਲਾਸ ਦੌਰਾਨ ਚੁਣੇ ਗਏ ਪ੍ਰਧਾਨ, ਅਹੁਦੇਦਾਰਾਂ ਤੇ ਅੰਤ੍ਰਿੰਗ ਮੈਂਬਰ ਸਾਹਿਬਾਨ ਨੂੰ ਸਿਰੋਪਾਓ ਬਖਸ਼ਿਸ਼ ਕਰਦੇ ਹੋਏ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ, ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਤੇ ਜਥੇਦਾਰ ਗਿਆਨੀ ਰਘਬੀਰ ਸਿੰਘ। (27 ਨਵੰਬਰ)

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਚੁਣੇ ਜਾਣ ਉਪਰੰਤ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਸ਼ੁਕਰਾਨਾ ਕਰਨ ਪੁੱਜੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ, ਸਮੂਹ ਅਹੁਦੇਦਾਰ ਅਤੇ ਅੰਤ੍ਰਿੰਗ ਮੈਂਬਰ ਸਾਹਿਬਾਨ ਨੂੰ ਸਿਰੋਪਾਓ ਦਿੰਦੇ ਹੋਏ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਮੁੱਖ ਗ੍ਰੰਥੀ। (27 ਨਵੰਬਰ)

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਚੁਣੇ ਜਾਣ ਉਪਰੰਤ ਕਾਰਜਭਾਰ ਸੰਭਾਲਦੇ ਹੋਏ ਬੀਬੀ ਜਗੀਰ ਕੌਰ। (27 ਨਵੰਬਰ)

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਚੁਣੇ ਜਾਣ ਉਪਰੰਤ ਤੇਜਾ ਸਿੰਘ ਸਮੁੰਦਰੀ ਹਾਲ ਤੋਂ ਬਾਹਰ ਆਉਂਦੇ ਹੋਏ ਬੀਬੀ ਜਗੀਰ ਕੌਰ ਅਤੇ ਕਾਰਜਕਾਰਨੀ ਦੇ ਮੈਂਬਰ ਸਾਹਿਬਾਨ। (27 ਨਵੰਬਰ)

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਚੁਣੇ ਜਾਣ ਉਪਰੰਤ ਬੀਬੀ ਜਗੀਰ ਕੌਰ ਸਾਬਕਾ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਨੂੰ ਸਿਰੋਪਾਓ ਨਾਲ ਸਨਮਾਨਿਤ ਕਰਦੇ ਹੋਏ। (27 ਨਵੰਬਰ)

ਸ੍ਰੀ ਗੁਰੂ ਨਾਨਕ ਦੇਵ ਜੀ ਦੇ 551ਵੇਂ ਪ੍ਰਕਾਸ਼ ਪੁਰਬ ਮੌਕੇ ਗੁਰਦੁਆਰਾ ਸ੍ਰੀ ਬੇਰ ਸਾਹਿਬ ਸੁਲਤਾਨਪੁਰ ਲੋਧੀ ਵਿਖੇ ਕਰਵਾਏ ਗਏ ਸਮਾਗਮ ਦੌਰਾਨ ਸੰਗਤਾਂ ਨੂੰ ਸੰਬੋਧਨ ਕਰਦੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਅਤੇ ਹਾਜ਼ਰ ਪ੍ਰਮੁੱਖ ਸ਼ਖ਼ਸੀਅਤਾਂ। (30 ਨਵੰਬਰ)

ਸ੍ਰੀ ਗੁਰੂ ਨਾਨਕ ਦੇਵ ਜੀ ਦੇ 551ਵੇਂ ਪ੍ਰਕਾਸ਼ ਪੁਰਬ ਮੌਕੇ ਗੁਰਦੁਆਰਾ ਸ੍ਰੀ ਬੇਰ ਸਾਹਿਬ ਸੁਲਤਾਨਪੁਰ ਲੋਧੀ ਵਿਖੇ ਕਰਵਾਏ ਗਏ ਸਨਮਾਨ ਸਮਾਗਮ ਦੌਰਾਨ ਬਾਬਾ ਬਲਬੀਰ ਸਿੰਘ ਮੁਖੀ ਸ਼੍ਰੋਮਣੀ ਪੰਥ ਅਕਾਲੀ ਬੁੱਢਾ ਦਲ ਦਾ ਸਨਮਾਨ ਕਰਦੇ ਹੋਏ ਬੀਬੀ ਜਗੀਰ ਕੌਰ ਪ੍ਰਧਾਨ, ਸ. ਸੁਰਜੀਤ ਸਿੰਘ ਭਿੱਟੇਵਡ ਸੀਨੀ:ਮੀਤ ਪ੍ਰਧਾਨ, ਸ. ਭਗਵੰਤ ਸਿੰਘ ਸਿਆਲਕਾ ਜਨਰਲ ਸਕੱਤਰ, ਮੈਂਬਰ ਭਾਈ ਰਜਿੰਦਰ ਸਿੰਘ ਮਹਿਤਾ, ਸ. ਜਰਨੈਲ ਸਿੰਘ ਡੋਗਰਾਂਵਾਲਾ, ਸ. ਸਰਵਣ ਸਿੰਘ ਕੁਲਾਰ, ਸ. ਬਲਜੀਤ ਸਿੰਘ ਜਲਾਲਉਸਮਾਂ, ਸ. ਸਤਪਾਲ ਸਿੰਘ ਤਲਵੰਡੀ ਭਾਈ, ਬੀਬੀ ਗੁਰਪ੍ਰੀਤ ਕੌਰ, ਸਕੱਤਰ ਸ. ਮਹਿੰਦਰ ਸਿੰਘ, ਸ. ਸੁਖਦੇਵ ਸਿੰਘ ਭੂਰਾ ਕੋਹਨਾ, ਸ. ਪ੍ਰਤਾਪ ਸਿੰਘ ਤੇ ਹੋਰ। (30 ਨਵੰਬਰ)

ਸ੍ਰੀ ਗੁਰੂ ਨਾਨਕ ਦੇਵ ਜੀ ਦੇ 551ਵੇਂ ਪ੍ਰਕਾਸ਼ ਪੁਰਬ ਮੌਕੇ ਗੁਰਦੁਆਰਾ ਸ੍ਰੀ ਬੇਰ ਸਾਹਿਬ ਸੁਲਤਾਨਪੁਰ ਲੋਧੀ ਵਿਖੇ ਕਰਵਾਏ ਗਏ ਗੁਰਮਤਿ ਸਮਾਗਮ ਦੌਰਾਨ ਹਾਜ਼ਰੀ ਭਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ, ਪ੍ਰੋ. ਪ੍ਰੇਮ ਸਿੰਘ ਚੰਦੂਮਾਜਰਾ ਸੀਨੀ:ਅਕਾਲੀ ਆਗੂ ਅਤੇ ਹੋਰ ਪ੍ਰਮੁੱਖ ਸ਼ਖਸੀਅਤਾਂ। (30 ਨਵੰਬਰ)

ਸ੍ਰੀ ਨਨਕਾਣਾ ਸਾਹਿਬ ਪਾਕਿਸਤਾਨ ਲਈ ਜਥੇ ਦੀ ਰਵਾਨਾ ਕਰਨ ਸਮੇਂ ਜਥੇ ਦੇ ਆਗੂਆਂ ਨੂੰ ਸਿਰੋਪਾਓ ਦੇ ਕੇ ਰਵਾਨਾ ਕਰਦੇ ਹੋਏ ਭਾਈ ਗੋਬਿੰਦ ਸਿੰਘ ਲੌਂਗੋਵਾਲ ਅਤੇ ਹੋਰ। (27 ਨਵੰਬਰ)

ਸਕੱਤਰੇਤ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ, ਸੀਨੀ: ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵਡ, ਜਨਰਲ ਸਕੱਤਰ ਸ. ਭਗਵੰਤ ਸਿੰਘ ਸਿਆਲਕਾ, ਮੁੱਖ ਸਕੱਤਰ ਐਡਵੋਕੇਟ ਹਰਜਿੰਦਰ ਸਿੰਘ ਨੂੰ ਸਨਮਾਨਿਤ ਕਰਦੇ ਹੋਏ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਤੇ ਜਥੇਦਾਰ ਗਿਆਨੀ ਰਘਬੀਰ ਸਿੰਘ। (2 ਦਸੰਬਰ)

ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬਣਨ ਉਪਰੰਤ ਪਹਿਲੀ ਵਾਰ ਮੁੱਖ ਦਫ਼ਤਰ ਵਿਖੇ ਪੁੱਜੇ ਬੀਬੀ ਜਗੀਰ ਕੌਰ ਅਤੇ ਅਹੁਦੇਦਾਰ ਸਾਹਿਬਾਨ ਦਾ ਸਵਾਗਤ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਅਧਿਕਾਰੀ। (2 ਦਸੰਬਰ)

ਸ਼੍ਰੋਮਣੀ ਕਮੇਟੀ ਦੇ ਮੁੱਖ ਸਕੱਤਰ (ਆਨਰੇਰੀ) ਵਜੋਂ ਐਡਵੋਕੇਟ ਹਰਜਿੰਦਰ ਸਿੰਘ ਦੇ ਅਹੁਦਾ ਸੰਭਾਲਣ ਮੌਕੇ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਮੁੱਖ ਗ੍ਰੰਥੀ, ਬੀਬੀ ਜਗੀਰ ਕੌਰ ਪ੍ਰਧਾਨ ਸ਼੍ਰੋਮਣੀ ਕਮੇਟੀ, ਸ. ਸੁਰਜੀਤ ਸਿੰਘ ਭਿੱਟੇਵਡ ਸੀ:ਮੀਤ ਪ੍ਰਧਾਨ, ਸ. ਭਗਵੰਤ ਸਿੰਘ ਸਿਆਲਕਾ ਜਨਰਲ ਸਕੱਤਰ, ਭਾਈ ਰਜਿੰਦਰ ਸਿੰਘ ਮਹਿਤਾ, ਸ. ਗੁਰਬਖਸ਼ ਸਿੰਘ ਖਾਲਸਾ, ਭਾਈ ਅਜਾਇਬ ਸਿੰਘ ਅਭਿਆਸੀ, ਸ. ਮਹਿੰਦਰ ਸਿੰਘ ਆਹਲੀ, ਸ. ਸੁਖਦੇਵ ਸਿੰਘ ਭੂਰਾ ਕੋਹਨਾ, ਸ. ਪਰਮਜੀਤ ਸਿੰਘ ਸਰੋਆ, ਸ. ਮੁਖਤਾਰ ਸਿੰਘ ਤੇ ਹੋਰ। (2 ਦਸੰਬਰ)

ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਅਧਿਕਾਰੀਆਂ ਨਾਲ ਪਲੇਠੀ ਮੀਟਿੰਗ ਦੌਰਾਨ ਪ੍ਰਬੰਧਕੀ ਢਾਂਚੇ ਦੀ ਸਮੀਖਿਆ ਕਰਦੇ ਹੋਏ। ਨਾਲ ਹਨ ਸੀਨੀ:ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵਡ, ਜਨਰਲ ਸਕੱਤਰ ਸ. ਭਗਵੰਤ ਸਿੰਘ ਸਿਆਲਕਾ, ਮੁੱਖ ਸਕੱਤਰ ਐਡਵੋਕੇਟ ਹਰਜਿੰਦਰ ਸਿੰਘ ਤੇ ਅੰਤ੍ਰਿੰਗ ਮੈਂਬਰ ਬਾਬਾ ਚਰਨਜੀਤ ਸਿੰਘ ਜੱਸੋਵਾਲ। (2 ਦਸੰਬਰ)

ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੀਆਂ ਦੀਵਾਰਾਂ ਨੂੰ ਸਲ੍ਹਾਬ ਤੋਂ ਬਚਾਉਣ ਲਈ ਸੇਵਾ ਦੀ ਰਸਮੀ ਆਰੰਭਤਾ ਮੌਕੇ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਮੁੱਖ ਗ੍ਰੰਥੀ, ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ, ਸੀਨੀ:ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵਡ, ਜਨਰਲ ਸਕੱਤਰ ਸ. ਭਗਵੰਤ ਸਿੰਘ ਸਿਆਲਕਾ, ਮੁੱਖ ਸਕੱਤਰ ਐਡਵੋਕੇਟ ਹਰਜਿੰਦਰ ਸਿੰਘ, ਭਾਈ ਰਜਿੰਦਰ ਸਿੰਘ ਮਹਿਤਾ ਅਤੇ ਹੋਰ। (2 ਦਸੰਬਰ)

ਕੇਂਦਰ ਸਰਕਾਰ ਵੱਲੋਂ ਕਿਸਾਨ ਵਿਰੋਧੀ ਕਾਲੇ ਕਾਨੂੰਨਾਂ ਖਿਲਾਫ ਦਿੱਲੀ ਵਿਖੇ ਸੰਘਰਸ਼ ਕਰ ਰਹੇ ਕਿਸਾਨਾਂ ਲਈ ਗੁਰਦੁਆਰਾ ਸਾਹਿਬ ਪਾ:ਛੇਵੀਂ ਕੁਰੂਕਸ਼ੇਤਰ ਤੋਂ ਲੰਗਰ ਸੇਵਾ ਰਵਾਨਾ ਕਰਨ ਮੌਕੇ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਤੇ ਹੋਰ। (29 ਨਵੰਬਰ)

(ਪੰਨਾ 34 ਦਾ ਬਾਕੀ)
ਸਾਹਿਬਾਨ ਨੂੰ ਗੁਰਬਾਣੀ ਸੰਥਿਆ ਅਤੇ ਸਿੱਖ ਰਹਿਤ ਮਰਯਾਦਾ ਵਿਚ ਪ੍ਰਪੱਕ ਬਣਾਉਣ, ਧਰਮੀ ਫ਼ੌਜੀਆਂ ਦੀ ਪੈਨਸ਼ਨ ਅਤੇ ਹੋਰ ਸਮੱਸਿਆਵਾਂ ਦੇ ਹੱਲ ਲਈ ਪੈਰਵਾਈ ਕਰਨ, ਸਿੱਖ ਕੈਦੀਆਂ ਦੀ ਰਿਹਾਈ ਦੀ ਮੰਗ ਨੂੰ ਉਠਾਉਣ ਦਾ ਵੀ ਅਹਿਦ ਕੀਤਾ। ਇਸ ਦੇ ਨਾਲ ਹੀ ਉਨ੍ਹਾਂ ਨੇ ਧਰਮ ਪ੍ਰਚਾਰ ਪ੍ਰਸਾਰ ਲਈ ਮੁੜ ਦ੍ਰਿੜ੍ਹਤਾ ਦਾ ਪ੍ਰਗਟਾਵਾ ਕਰਦਿਆਂ ਅਗਲੇ ਪੂਰੇ ਵਰ੍ਹੇ ਸ਼ਤਾਬਦੀ ਨੂੰ ਸਮਰਪਿਤ ਸਮਾਗਮ ਉਲੀਕਣ ਦਾ ਵੀ ਐਲਾਨ ਕੀਤਾ।

**ਸ਼੍ਰੋਮਣੀ ਕਮੇਟੀ ਨੂੰ ਕਿਸੇ ਵੀ ਸੂਰਤ 'ਚ ਦੋਫਾੜ ਨਹੀਂ ਹੋਣ ਦੇਵਾਂਗੇ -ਸੁਖਬੀਰ ਸਿੰਘ ਬਾਦਲ:** ਸ਼੍ਰੋਮਣੀ ਅਕਾਲੀ ਦਲ ਦੇ ਪ੍ਰਧਾਨ ਸ. ਸੁਖਬੀਰ ਸਿੰਘ ਬਾਦਲ ਨੇ ਸਮੁੱਚੀ ਕੌਮ ਨੂੰ ਸ਼੍ਰੋਮਣੀ ਕਮੇਟੀ ਦੇ ਸੌ ਸਾਲਾ ਸਥਾਪਨਾ ਦਿਵਸ ਦੀ ਵਧਾਈ ਦਿੰਦਿਆਂ ਕਿਹਾ ਕਿ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦਾ ਇਤਿਹਾਸਕ ਪਿਛੋਕੜ ਇੰਨਾ ਮਹੱਤਵਪੂਰਨ ਸੀ ਕਿ ਇਸ ਨੇ ਦੇਸ਼ ਦੀ ਅਜ਼ਾਦੀ ਦੇ ਘੋਲ ਲਈ ਵੱਡਾ ਉਤਸ਼ਾਹ ਪੈਦਾ ਕੀਤਾ। ਉਨ੍ਹਾਂ ਕਿਹਾ ਕਿ ਦੇਸ਼ ਦੀ ਅਜ਼ਾਦੀ ਵਿਚ ਸਭ ਤੋਂ ਵੱਧ ਕੁਰਬਾਨੀਆਂ ਸਿੱਖ ਕੌਮ ਦੀਆਂ ਹਨ ਅਤੇ ਅਜ਼ਾਦੀ ਤੋਂ ਬਾਅਦ ਵੀ ਸਿੱਖਾਂ ਨੇ ਹਰ ਖੇਤਰ ਵਿਚ ਵੱਡੀ ਭੂਮਿਕਾ ਨਿਭਾਈ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਸਿੱਖਾਂ ਦੀ ਸੰਗਤੀ ਸੰਸਥਾ ਹੈ, ਪਰੰਤੂ ਇਸ ਵਿਰੋਧੀਆਂ ਤੋਂ ਇਸ ਦੀ ਆਭਾ ਸਹਾਰੀ ਨਹੀਂ ਜਾਂਦੀ। ਉਨ੍ਹਾਂ ਸਿੱਖ ਵਿਰੋਧੀ ਸ਼ਕਤੀਆਂ ਦੇ ਬਹਿਕਾਵੇਂ ਵਿਚ ਆ ਕੇ ਸ਼੍ਰੋਮਣੀ ਕਮੇਟੀ ਦੀ ਵਿਰੋਧਤਾ ਕਰਨ ਵਾਲੇ ਲੋਕਾਂ ਨੂੰ ਕਿਹਾ ਕਿ ਉਹ ਪਹਿਲਾਂ ਇਸਦੇ ਇਤਿਹਾਸਕ ਪਿਛੋਕੜ ਅਤੇ ਪ੍ਰਾਪਤੀਆਂ ਵੀ ਜਾਣਕਾਰੀ ਹਾਸਲ ਕਰਨ। ਨਿੱਜੀ ਲਾਲਸਾਵਾਂ ਕਾਰਨ ਸਿੱਖ ਪੰਥ ਦੀ ਸੇਵਕ ਸੰਸਥਾ ਨੂੰ ਭੰਡਣਾ ਠੀਕ ਨਹੀਂ ਹੈ। ਸਿੱਖ ਪੰਥ ਅੱਗੇ ਮੌਜੂਦਾ ਚੁਣੌਤੀਆਂ 'ਤੇ ਗੰਭੀਰਤਾ ਪ੍ਰਗਟ ਕਰਦਿਆਂ ਉਨ੍ਹਾਂ ਕਿਹਾ ਕਿ ਨਸ਼ਾਖੋਰੀ, ਪਤਿਤਪੁਣਾ, ਧਰਮ ਪ੍ਰਵਰਤਨ ਅਤੇ ਦੇਸ਼ ਵਿਚ ਘਟਗਿਣਤੀਆਂ ਵਿਚ ਵੱਧ ਰਹੀ ਅਸੁਰੱਖਿਆ ਦੀ ਭਾਵਨਾ ਨੂੰ ਦੂਰ ਕਰਨ ਲਈ ਸਮੂਹਿਕ ਯਤਨਾਂ ਦੀ ਲੋੜ ਹੈ। ਉਨ੍ਹਾਂ ਕਿਹਾ ਕਿ ਘਟਗਿਣਤੀਆਂ ਦੀ ਰਖਵਾਲੀ ਨੂੰ ਯਕੀਨੀ ਬਣਾਉਣਾ ਕੇਂਦਰ ਅਤੇ ਸੂਬਿਆਂ ਦੀਆਂ ਸਰਕਾਰਾਂ ਦੀ ਜ਼ੁੰਮੇਵਾਰੀ ਹੈ। ਸ. ਸੁਖਬੀਰ ਸਿੰਘ ਬਾਦਲ ਨੇ ਸ਼੍ਰੋਮਣੀ ਕਮੇਟੀ ਨੂੰ ਵਿਰਸੇ ਦੀ ਸਾਂਭ-ਸੰਭਾਲ ਅਤੇ ਨੌਜੁਆਨੀ ਅੰਦਰ ਇਸ ਪ੍ਰਤੀ ਜਾਗਰੂਕਤਾ ਪੈਦਾ ਕਰਨ ਲਈ ਹੰਭਲਾ ਮਾਰਨ ਲਈ ਕਿਹਾ। ਉਨ੍ਹਾਂ ਆਸ ਪ੍ਰਗਟਾਈ ਕਿ ਸ਼੍ਰੋਮਣੀ ਕਮੇਟੀ ਅਤੇ ਸਿੱਖ ਜਥੇਬੰਦੀਆਂ ਦੇ ਆਪਸੀ ਤਾਲਮੇਲ ਨਾਲ ਸਾਰੀਆਂ ਚੁਣੌਤੀਆਂ ਤੋਂ ਪਾਰ ਜਾ ਕੇ ਸਾਰਥਿਕ ਸਿੱਟੇ ਜ਼ਰੂਰ ਨਿਕਲਣਗੇ। ਸ਼੍ਰੋਮਣੀ ਅਕਾਲੀ ਦਲ ਦੇ ਪ੍ਰਧਾਨ ਨੇ ਸਿੱਖਿਆ, ਸਿਹਤ ਅਤੇ ਵਾਤਾਵਰਨ ਪ੍ਰਤੀ ਜਾਗਰੂਕਤਾ 'ਤੇ ਵੀ ਜ਼ੋਰ ਦਿੱਤਾ। ਉਨ੍ਹਾਂ ਸ਼੍ਰੋਮਣੀ ਕਮੇਟੀ ਨੂੰ ਵੀ ਸੁਝਾਅ ਦਿੰਦਿਆਂ ਕਿਹਾ ਕਿ ਪੰਥਕ ਸੇਵਾਵਾਂ ਵਿਚ ਬੇਹਤਰ ਨਤੀਜੇ ਲੈਣ ਲਈ ਭਵਿੱਖੀ ਯੋਜਨਾਵਾਂ ਨੂੰ ਪੰਜ ਸਾਲਾ ਦਾਇਰੇ ਅੰਦਰ ਪੂਰਾ ਕੀਤਾ ਜਾਵੇ। ਇਸ ਦੇ ਲਈ ਉਨ੍ਹਾਂ ਨੇ ਸੰਗਤਾਂ ਪਾਸੋਂ ਵੀ ਸੁਝਾਅ ਲੈ ਕੇ ਗੌਰ ਕਰਨ ਦੀ ਲੋੜ 'ਤੇ ਜ਼ੋਰ ਦਿੱਤਾ।

ਇਸ ਮੌਕੇ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ, ਤਖ਼ਤ ਸ੍ਰੀ ਪਟਨਾ ਸਾਹਿਬ ਦੇ ਜਥੇਦਾਰ ਗਿਆਨੀ ਰਣਜੀਤ ਸਿੰਘ ਗੌਹਰ, ਬੁੱਢਾ ਦਲ ਦੇ ਮੁਖੀ ਬਾਬਾ ਬਲਬੀਰ ਸਿੰਘ, ਤਰਨਾ ਦਲ ਦੇ ਮੁਖੀ ਬਾਬਾ ਨਿਹਾਲ ਸਿੰਘ ਹਰੀਆਂ ਵੇਲਾਂ, ਦਮਦਮੀ ਟਕਸਾਲ ਦੇ ਮੁਖੀ ਬਾਬਾ ਹਰਨਾਮ ਸਿੰਘ ਖ਼ਾਲਸਾ, ਨਾਨਕਸਰ ਸੰਪਰਦਾ ਵੱਲੋਂ ਬਾਬਾ ਲੱਖਾ ਸਿੰਘ, ਨਿਰਮਲੇ ਸੰਪਰਦਾ ਤੋਂ ਬਾਬਾ ਤੇਜਾ ਸਿੰਘ ਐਮ.ਏ., ਦਿੱਲੀ ਗੁਰਦੁਆਰਾ ਕਮੇਟੀ ਦੇ ਪ੍ਰਧਾਨ ਸ. ਮਨਜਿੰਦਰ ਸਿੰਘ ਸਿਰਸਾ, ਤਖ਼ਤ ਸ੍ਰੀ ਪਟਨਾ ਸਾਹਿਬ ਕਮੇਟੀ ਦੇ ਪ੍ਰਧਾਨ ਸ. ਅਵਤਾਰ ਸਿੰਘ ਹਿੱਤ ਨੇ ਵੀ ਸ਼੍ਰੋਮਣੀ ਕਮੇਟੀ ਦੇ ਸਥਾਪਨਾ ਦਿਵਸ ਦੇ ਸਬੰਧ ਵਿਚ ਆਪਣੇ ਵਿਚਾਰ ਪ੍ਰਗਟ ਕੀਤੇ। ਇਸ ਦੌਰਾਨ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਨੇ ਸੰਗਤਾਂ ਦਾ ਧੰਨਵਾਦ ਕੀਤਾ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸਥਾਪਨਾ ਤੋਂ ਲੈ ਕੇ ਮੌਜੂਦਾ ਸਮੇਂ ਤੱਕ ਦਾ ਸੰਖੇਪ ਇਤਿਹਾਸ ਦਰਸਾਉਂਦਾ ਇਕ ਕਿਤਾਬਚਾ ਜਾਰੀ ਕੀਤਾ ਗਿਆ ਅਤੇ ਪ੍ਰਮੁੱਖ

ਸ਼ਖ਼ਸੀਅਤਾਂ ਨੂੰ ਗੁਰੂ ਬਖ਼ਸ਼ਿਸ਼ ਸਿਰੋਪਾਓ ਅਤੇ ਸਨਮਾਨ ਚਿੰਨ੍ਹ ਦੇ ਸਨਮਾਨਿਤ ਕੀਤਾ ਗਿਆ।

**ਸ਼੍ਰੋਮਣੀ ਕਮੇਟੀ ਦੇ ਸ਼ਤਾਬਦੀ ਸਮਾਗਮ ਮੌਕੇ ਪੰਥਕ ਇਕੱਤਰਤਾ ਦੌਰਾਨ ਪਾਸ ਕੀਤੇ ਗਏ ੧੧ ਅਹਿਮ ਮਤੇ-** ਸ਼੍ਰੋਮਣੀ ਕਮੇਟੀ ਦੇ ਸੌ ਸਾਲਾ ਸਥਾਪਨਾ ਦਿਵਸ ਮੌਕੇ ਕੀਤੇ ਗਏ ਪੰਥਕ ਸਮਾਗਮ ਦੌਰਾਨ ੧੧ ਅਹਿਮ ਮਤੇ ਪਾਸ ਕੀਤੇ ਗਏ। ਇਹ ਮਤੇ ਸ਼੍ਰੋਮਣੀ ਕਮੇਟੀ ਦੇ ਵੱਖ-ਵੱਖ ਮੈਂਬਰਾਂ ਜਿਨ੍ਹਾਂ ਵਿਚ ਸ. ਹਰਜਿੰਦਰ ਸਿੰਘ ਧਾਮੀ, ਬੀਬੀ ਜਗੀਰ ਕੌਰ, ਜਥੇਦਾਰ ਤੋਤਾ ਸਿੰਘ, ਭਾਈ ਗੁਰਚਰਨ ਸਿੰਘ ਗਰੇਵਾਲ, ਸ. ਅਲਵਿੰਦਰਪਾਲ ਸਿੰਘ ਪੱਖੋਕੇ, ਭਾਈ ਅਮਰਜੀਤ ਸਿੰਘ ਚਾਵਲਾ ਅਤੇ ਭਾਈ ਮਨਜੀਤ ਸਿੰਘ ਨੇ ਪੜ੍ਹੇ, ਜਿਨ੍ਹਾਂ ਨੂੰ ਸੰਗਤ ਨੇ ਜੈਕਾਰਿਆਂ ਦੀ ਗੂੰਜ ਵਿਚ ਪ੍ਰਵਾਨਗੀ ਦਿੱਤੀ।

### ਮਤਾ ਨੰ. ੧

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸਿ ੱਖ ਕੌਮ ਦੀ ਉਹ ਸਿਰਮੌਰ ਤੇ ਮਾਣਮੱਤੀ ਸੰਸਥਾ ਹੈ ਜਿਹੜੀ ਅੰਗਰੇਜਾ ਦੇ ਸਮੇਂ ਅਨਮਤੀ ਮਹੰਤਾ ਤੋਂ ਪਾਵਨ ਗੁਰ-ਧਾਮਾਂ ਦੇ ਕਬਜੇ ਛਡਵਾਉਣ ਲਈ ਬੇਅੰਤ ਕੁਰਬਾਨੀਆਂ ਤੋਂ ਬਾਅਦ ਹੋਂਦ ਵਿੱਚ ਆਈ। ਸਿੱਖਾਂ ਦੀ ਇਸ ਪ੍ਰਤੀਨਿਧ ਸੰਸਥਾ ਦਾ ਇਤਿਹਾਸ ਵਿਸ਼ਵ ਦੇ ਧਾਰਮਿਕ ਜਗਤ ਅੰਦਰ ਚਾਨਣ ਮਨਾਰਾ ਹੈ। ਇਸ ਮਹਾਨ ਸੰਸਥਾ ਨੇ ਸਥਾਪਨਾ ਤੋਂ ਲੈ ਕੇ ਆਪਣੀ ਇੱਕ ਸਦੀ ਦੇ ਸਫਰ ਦੌਰਾਨ ਗੁਰ-ਧਾਮਾ ਦੇ ਸੰਗਤੀ ਪ੍ਰਬੰਧ ਨੂੰ ਪ੍ਰਭਾਸ਼ਿਤ ਕੀਤਾ ਹੈ। ਧਰਮ ਦੇ ਪ੍ਰਚਾਰ ਤੇ ਪ੍ਰਸਾਰ ਲਈ ਨਿਰੰਤਰ ਵਿਧੀਵਤ ਲਹਿਰਾ ਚਲਾਇਆ ਹਨ। ਸੰਗਤੀ ਸਹਿਯੋਗ ਨਾਲ ਪਾਵਨ ਗੁਰਧਾਮਾਂ ਦੀ ਨਿਤਪ੍ਰਤੀ ਮਰਿਯਾਦਾ, ਅੰਮ੍ਰਿਤ ਸੰਚਾਰ ਦੀਆਂ ਲਹਿਰਾਂ ਚਲਾ ਕੇ ਲੱਖਾ ਪ੍ਰਾਣੀਆਂ ਨੂੰ ਗੁਰੂ ਲੜ ਲਾਉਣਾ, ਗੁਰਦੁਆਰਾ ਸਾਹਿਬਾਨ ਦੀ ਸੇਵਾ-ਸੰਭਾਲ ਤੇ ਉਨ੍ਹਾਂ ਦੇ ਲੋੜੀਂਦੇ ਵਿਸਥਾਰ, ਗੁਰੂ ਘਰ ਆਉਣ ਵਾਲੀਆਂ ਸੰਗਤਾਂ ਲਈ ਲੰਗਰ, ਰਿਹਾਇਸ਼ ਤੋਂ ਇਲਾਵਾ ਮਾਨਵਤਾ ਦੇ ਭਲੇ ਲਈ ਸਿਹਤ ਤੇ ਵਿਦਿਅਕ ਸੰਸਥਾਵਾਂ ਦੇ ਬਿਹਤਰੀਨ ਪ੍ਰਬੰਧ ਚਲਾਉਣਾ ਵੀ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਵੱਡੀ ਪ੍ਰਾਪਤੀ ਹੈ। ਇਸ ਦੇ ਨਾਲ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਅਕਾਲ ਪੁਰਖ ਵਾਹਿਗੁਰੂ ਦਾ ਸ਼ੁਕਰਾਨਾ ਕਰਦੀ ਹੈ ਕਿ ਉਸ ਦੀ ਬਖਸ਼ਿਸ਼ ਸਦਕਾ ਆਪਣੇ ਸੀਮਤ ਸਾਧਨਾਂ ਵਿੱਚ ਰਹਿੰਦੇ ਹੋਏ ਵੀ ਸੰਗਤ ਦੇ ਸਹਿਯੋਗ ਨਾਲ ਜਿੱਥੇ ਦੁਨੀਆ ਭਰ 'ਚ ਆਉਣ ਵਾਲੀਆ ਕੁਦਰਤੀ ਆਫ਼ਤਾਂ ਮੌਕੇ ਮਨੁੱਖਤਾ ਦੀ ਸੇਵਾ ਕਰਦੀ ਆ ਰਹੀ ਹੈ। ਭਾਵੇ ਉਹ ਕਸ਼ਮੀਰ ਵਿੱਚ ਹੜ੍ਹ ਆਉਣ, ਕੇਰਲਾ 'ਚ ਹੜ੍ਹਾਂ ਨਾਲ ਹੁੰਦੀ ਤਬਾਹੀ ਹੋਵੇ। ਨੇਪਾਲ ਵਿੱਚ ਭੂਚਾਲ ਨਾਲ ਮਨੁੱਖਤਾ ਤੱੜਪੀ ਹੋਵੇ। ਕਰੋਨਾ ਦੀ ਮਹਾਂਮਾਰੀ ਦੌਰਾਨ ਕਰੋੜਾ ਦੀ ਗਿੱਣਤੀ ਵਿੱਚ ਲੋੜਵੰਦਾ ਤੱਕ ਲੰਗਰ ਦੀ ਸੇਵਾ ਕਰਕੇ ਜੋ ਕੰਮ ਸਰਕਾਰਾ ਨਹੀਂ ਕਰ ਸਕੀਆ ਉਹ ਜ਼ੁੰਮੇਵਾਰੀ ਨਿਭਾਈ। ਉਥੇ ਵਿਸ਼ਵ ਭਰ 'ਚ ਵੱਸਦੇ ਸਿੱਖਾਂ ਦੇ ਬੁਨਿਆਦੀ ਹੱਕਾਂ ਦੀ ਪਹਿਰੇਦਾਰੀ ਕਰਨ ਵਿੱਚ ਅਹਿਮ ਭੂਮਿਕਾ ਨਿਭਾਉਂਦੀ ਰਹੀ ਹੈ। ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਅੱਜ ਉਨ੍ਹਾਂ ਸਾਰੇ ਮਹਾਨ ਸ਼ਹੀਦਾਂ, ਜਾਂਬਾਜ ਅਕਾਲੀ ਯੋਧਿਆਂ ਅਤੇ ਕੁਰਬਾਨੀ ਵਾਲੇ ਸੂਰਬੀਰ ਸਿੱਦਕੀ ਗੁਰਸਿੱਖਾ ਦੇ ਅਥਾਹ ਯੋਗਦਾਨ ਅੱਗੇ ਨਤਮਸਤਕ ਹੁੰਦੀ ਹੈ। ਜਿਨ੍ਹਾਂ ਨੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਸਥਾਪਨਾ ਵਿੱਚ ਆਪਣਾ ਇਤਿਹਾਸਕ ਯੋਗਦਾਨ ਪਾਇਆ। ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਇਸ ਇਰਾਦੇ ਲਈ ਦ੍ਰਿੜ੍ਹ ਸੰਕਲਪ ਹੈ ਕਿ ਭਵਿੱਖ ਵਿੱਚ ਵੀ ਗੁਰੂ ਆਸ਼ੇ ਅਨੁਕੂਲ ਸੰਗਤ ਦੇ ਸਹਿਯੋਗ ਨਾਲ ਸਾਰੀਆਂ ਸੇਵਾਵਾਂ ਹੋਰ ਬਿਹਤਰੀਨ ਤਰੀਕੇ ਨਾਲ ਨਿਭਾਈਆ ਜਾਂਦੀਆ ਰਹਿਣਗੀਆ। ਅੱਜ ਅਸੀਂ ਪੰਥ ਦੇ ਸਹਾਈ ਦਾਤਾਰ ਵਾਹਿਗੁਰੂ ਅੱਗੇ ਜੋਦੜੀ ਕਰਦੇ ਹਾਂ ਕਿ ਪੰਥਕ ਸੇਵਾ ਦੇ ਕਾਰਜਾਂ ਦੀ ਸਫਲਤਾ ਲਈ ਪੰਥ ਨੂੰ ਹਲੀਮੀ, ਏਕਤਾ, ਇਤਫ਼ਾਕ ਅਤੇ ਚੜ੍ਹਦੀਕਲਾਂ ਦੀ ਦਾਤ ਬਖ਼ਸ਼ੇ।

### ਮਤਾ ਨੰ. ੨

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਅੱਜ ਦੀ ਇਹ ਇਕਤੱਰਤਾ ਇਸ ਗੱਲ ਉੱਪਰ ਦ੍ਰਿੜ

ਹੈ ਕਿ ਸਦੀਆਂ ਤੋਂ ਸਿੱਖ ਵਿਰੋਧੀ ਸ਼ਕਤੀਆਂ ਸਿੱਖ ਕੌਮ ਨੂੰ ਖਤਮ ਕਰਨ ਦੀਆਂ ਸਾਜਿਸ਼ਾਂ ਘੜਦੀਆਂ ਆ ਰਹੀਆਂ ਹਨ। ਪਹਿਲਾਂ ਮੁਗਲਾਂ ਵੱਲੋਂ ਜਾਨ ਤੋਂ ਪਿਆਰੇ ਸਾਡੇ ਗੁਰਦੁਆਰਾ ਸਾਹਿਬਾਨ ਨੂੰ ਇਸ ਮੰਤਵ ਨਾਲ ਨਿਸ਼ਾਨਾ ਬਣਾਇਆ ਗਿਆ ਅਤੇ ਪਾਵਨ ਸ੍ਰੀ ਹਰਿਮੰਦਰ ਸਾਹਿਬ ਉਪਰ ਹਮਲੇ ਕਰਕੇ ਇਸ ਨੂੰ ਢਹਿ ਢੇਰੀ ਕਰਨ ਦੀ ਕੋਸ਼ਿਸ਼ ਕੀਤੀ। ਫਿਰ ਅੰਗਰੇਜਾਂ ਨੇ ਅਨਮਤੀ ਮਹੰਤਾ ਦੇ ਕਬਜੇ ਕਰਵਾ ਕੇ ਗੁਰਧਾਮਾਂ ਵਿੱਚ ਮਨਮੱਤੀਆਂ ਅਤੇ ਕਰਮ ਕਾਂਡਾਂ ਰਾਹੀਂ ਸਿੱਖੀ ਸਿਧਾਂਤਾਂ ਅਤੇ ਸਿੱਖ ਸੰਸਥਾਂਵਾਂ ਨੂੰ ਖਤਮ ਕਰਨ ਦੀਆਂ ਕੋਝੀਆਂ ਹਰਕਤਾਂ ਕੀਤੀਆਂ। ਆਜਾਦੀ ਤੋਂ ਬਾਅਦ ਕਾਂਗਰਸ ਪਾਰਟੀ ਨੇ ਇਸ ਸਾਜਿਸ਼ ਤਹਿਤ ਸ੍ਰੀ ਹਰਿਮੰਦਰ ਸਾਹਿਬ ਅਤੇ ਸ੍ਰੀ ਅਕਾਲ ਤਖਤ ਸਾਹਿਬ ਉੱਪਰ ਟੈਂਕਾਂ ਅਤੇ ਤੋਪਾਂ ਨਾਲ ਹਮਲਾ ਕਰਕੇ ਇਹਨਾਂ ਪਾਵਨ ਅਸਥਾਨਾਂ ਨੂੰ ਛਲਨੀ-ਛਲਨੀ ਕੀਤਾ। ਇਥੋਂ ਤੱਕ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪ ਵਿੱਚ ਵੀ ਸਿੱਧੀਆਂ ਗੋਲੀਆਂ ਮਾਰੀਆਂ ਗਈਆਂ।ਪਰ ਅਕਾਲ ਪੁਰਖ ਦੀ ਬਖਸ਼ਿਸ਼ ਸਦਕਾ ਉਪਰੋਕਤ ਪੰਥ ਵਿਰੋਧੀ ਸ਼ਕਤੀਆਂ ਸਿੱਖ ਕੌਮ ਨੂੰ ਖਤਮ ਕਰਨ ਦੇ ਮਨਸੂਬਿਆਂ ਵਿੱਚ ਕਾਮਯਾਬ ਨਾ ਹੋ ਸਕੀਆਂ। ਇਸੇ ਕੜੀ ਤਹਿਤ ਹੁਣ ਪੰਥ ਦੋਖੀ ਸ਼ਕਤੀਆਂ ਵੱਲੋਂ ਜੁਗੋ-ਜੁਗ ਅਟੱਲ ਸ੍ਰੀ ਗ੍ਰੰਥ ਸਾਹਿਬ ਜੀ ਦੀ ਬੇਅਦਬੀ ਦੀਆਂ ਘਟਨਾਵਾਂ ਰਾਹੀਂ ਇਕ ਵਾਰ ਫਿਰ ਸਿੱਖ ਕੌਮ ਦੇ ਖਾਤਮੇ ਲਈ ਡੂੰਘੀਆਂ ਸਾਜਿਸ਼ਾਂ ਰਚੀਆਂ ਜਾ ਰਹੀਆਂ ਹਨ ਜੋ ਬੇਹੱਦ ਦੁਖਦਾਈ ਅਤੇ ਘਾਤਕ ਹਨ। ਅੱਜ ਦੀ ਇਕੱਤਰਤਾ ਸਮੂਹ ਸਿੱਖ ਭਾਈਚਾਰੇ ਨੂੰ ਇਹਨਾਂ ਅੱਤ ਗੰਭੀਰ ਸਾਜਿਸ਼ਾਂ ਖਿਲਾਫ ਹਰ ਤਰ੍ਹਾਂ ਦੀ ਧੜੇਬੰਦੀ ਤੋਂ ਉੱਪਰ ਉੱਠਕੇ ਇਕਜੁੱਟ ਹੋਣ ਅਤੇ ਇਹਨਾਂ ਸਾਜਿਸ਼ਾਂ ਦੇ ਮਨਸੂਬੇ ਫੇਲ੍ਹ ਕਰਨ ਲਈ ਲਾਮਬੰਦ ਹੋਣ ਦੀ ਪੁਰਜੋਰ ਅਪੀਲ ਕਰਦੀ ਹੈ। ਕੋਈ ਵੀ ਤਾਕਤ ਗੁਰਸਿੱਖ ਨੂੰ ਧੁਰ ਕੀ ਬਾਣੀ ਨਾਲੋਂ ਅਲੱਗ ਨਹੀ ਕਰ ਸਕਦੀ। ਸਾਡੀ ਬਖਸ਼ਣਹਾਰ ਦਾਤਾਰ ਦੇ ਚਰਣਾਂ ਵਿੱਚ ਜੋਦੜੀ ਹੈ ਕਿ ਗੁਰੂ ਗ੍ਰੰਥ ਸਾਹਿਬ ਜੀ ਦੀ ਬੇਅਦਬੀ ਕਰਨ ਵਾਲਿਆਂ ਅਤੇ ਅਜਿਹੀਆਂ ਸਾਜਿਸ਼ਾਂ ਰਚਣ ਵਾਲੀਆਂ ਸ਼ਕਤੀਆਂ ਛੇਤੀ ਤੋਂ ਛੇਤੀ ਬੇਨਕਾਬ ਹੋਣ ਅਤੇ ਇਹਨਾਂ ਨੂੰ ਮਸਾਲੀ ਸਜਾ ਮਿਲੇ ਤਾਂ ਜੋ ਸਿੱਖ ਹਿਰਦੇ ਸ਼ਾਂਤ ਹੋ ਸਕਣ।

## ਮਤਾ ਨੰ. ੩

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਅੱਜ ਦੀ ਇਕੱਤਰਤਾ ਸਾਰੇ ਵਿਸ਼ਵ ਦੇ ਸਾਹਮਣੇ ਇਸ ਇਸ ਗੱਲ ਨੂੰ ਮੁੜ ਦੁਹਰਾਉਂਦੀ ਹੈ ਕਿ ਸਰਬੱਤ ਦਾ ਭਲਾ ਮੰਗਣ ਵਾਲੇ ਸਿੱਖ, ਇਕ ਵੱਖਰੀ ਕੌਮ ਹਨ ਅਤੇ ਸਾਡਾ ਇੱਕ ਅਕਾਲ ਪੁਰਖ 'ਤੇ ਦ੍ਰਿੜ੍ਹ ਨਿਸ਼ਚਾ ਹੈ। ਸਾਡੇ ਗੁਰਧਾਮ, ਸਾਡਾ ਪਹਿਰਾਵਾ, ਸਾਡੀ ਬੋਲੀ, ਸਾਡਾ ਸਭਿਆਚਾਰ ਅਤੇ ਸਾਡੇ ਸੰਸਕਾਰ ਵੱਖਰੇ ਹਨ। ਸਿੱਖ ਧਰਮ ਜਗਤ ਗੁਰੂ ਸ੍ਰੀ ਗੁਰੂ ਨਾਨਕ ਦੇਵ ਜੀ ਨੇ ਚਲਾਇਆ ਸੀ ਅਤੇ ਸਿੱਖਾਂ ਦੀ ਵੱਖਰੀ ਹੋਂਦ-ਹਸਤੀ ਬਾਰੇ ਭਾਈ ਗੁਰਦਾਸ ਜੀ ਨੇ 'ਵਾਰ ਪਹਿਲੀ' ਵਿੱਚ ਹੀ ਸਪਸ਼ਟ ਕਰ ਦਿੱਤਾ ਸੀ। ''ਮਾਰਿਆ ਸਿਕਾ ਜਗਤਿ ਵਿਚਿ ਨਾਨਕ ਨਿਰਮਲ ਪੰਥ ਚਲਾਇਆ'' ਦਸਮ ਪਾਤਸ਼ਾਹ ਸ੍ਰੀ ਗੁਰੁ ਗੋਬਿੰਦ ਸਿੰਘ ਜੀ ਵੱਲੋਂ ਸਿੱਖ ਪੰਥ ਨੂੰ ਜਦੋਂ ਖਾਲਸਾ ਕੌਮ ਦੇ ਰੂਪ ਵਿੱਚ ਜਥੇਬੰਦ ਕੀਤਾ ਤਾਂ ਗੁਰੁ ਜੀ ਨੇ ਸਿੱਖ ਦੀ ਨਿਆਰੀ ਰਹਿਣੀ ਅਤੇ ਸਰੂਪ 'ਤੇ ਇਕਰੂਪ ਮੋਹਰ ਲਗਾ ਕੇ ਵੱਖਰੀ ਪਛਾਣ ਵਿੱਚ ਕੋਈ ਭਰਮ-ਭੁਲੇਖਾ ਰਹਿਣ ਹੀ ਨਹੀਂ ਦਿੱਤਾ। ਸਿੱਖ ਕੌਮ ਉਹ ਵਡਭਾਗੀ ਵਿਲੱਖਣ ਕੌਮ ਹੈ ਜਿਸ ਕੋਲ ਮਹਾਨ ਗੁਰੁ ਸਾਹਿਬਾਨ ਦੁਆਰਾ ਖੁਦ ਆਪ ਰਚਿਆ ਧੁਰ ਕੀ ਬਾਣੀ ਦਾ ਅਨਮੋਲ ਖਜਾਨਾ ਸ੍ਰੀ ਗੁਰੂ ਗ੍ਰੰਥ ਸਾਹਿਬ ਦੇ ਸਰੂਪ ਵਿੱਚ ਮੌਜੂਦ ਹੈ ਜਿਸ ਨੂੰ ਸਰਬੰਸਦਾਨੀ ਸਾਹਿਬ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਸੰਪੂਰਨਤਾ ਬਖਸ਼ੀ ਅਤੇ ''ਪਰਗਟਿ ਗੁਰਾ ਕੀ ਦੇਹ'' ਦਾ ਖਿਤਾਬ ਦੇ ਕੇ ਗੁਰਗੱਦੀ ਬਖਸ਼ੀ।

## ਮਤਾ ਨੰ. ੪

ਅੱਜ ਵਿਸ਼ਵ ਭਰ 'ਚ ਵੱਸਦੀ ਸਿੱਖ ਕੌਮ ਆਪਣੀ ਵੱਖਰੀ ਪਛਾਣ ਦੇ ਸੰਕਟ ਦਾ ਸਾਹਮਣਾ

ਕਰ ਰਹੀ ਹੈ। ਦੁਨੀਆ ਭਰ ਦੇ ਵੱਖ-ਵੱਖ ਮੁਲਕਾਂ ਅੰਦਰ ਵੱਸਦੇ ਸਿੱਖ ਭਾਵੇਂ ਆਰਥਿਕ, ਰਾਜਨੀਤਕ ਅਤੇ ਸਮਾਜਿਕ ਤੌਰ 'ਤੇ ਮਾਣਮੱਤਾ ਜੀਵਨ ਬਸਰ ਕਰ ਰਹੇ ਹਨ ਪਰ ਅਨੇਕਾਂ ਵਾਰ ਵੱਖ-ਵੱਖ ਦੇਸ਼ਾ ਅਤੇ ਹਵਾਈ ਅੱਡਿਆਂ ਉੱਤੇ ਸਿੱਖਾਂ ਨੂੰ ਪਛਾਣ ਦੇ ਭੁਲੇਖੇ ਕਾਰਨ ਨਸਲੀ ਵਿਤਕਰਿਆਂ ਅਤੇ ਹਮਲਿਆਂ ਦਾ ਸ਼ਿਕਾਰ ਹੋਣਾ ਪੈ ਰਿਹਾ ਹੈ। ਪਿਛਲੇ ਸਮਿਆਂ ਦੌਰਾਨ ਬਹੁਤ ਸਾਰੇ ਦੇਸ਼ਾਂ 'ਚ ਇਸੇ ਭੁਲੇਖੇ ਕਾਰਨ ਸਿੱਖਾਂ 'ਤੇ ਕਾਤਲਾਨਾ ਹਮਲੇ ਹੋਏ ਹਨ ਅਤੇ ਕਈ ਥਾਈਂ ਨਸਲਵਾਦੀ ਲੋਕਾਂ ਵੱਲੋਂ ਗੁਰਦੁਆਰਾ ਸਾਹਿਬਾਨਾ ਨੂੰ ਵੀ ਆਪਣਾ ਨਿਸ਼ਾਨ ਬਣਾਇਆ ਗਿਆ ਹੈ। ਅੱਜ ਦੀ ਇਹ ਇਤਿਹਾਸਕ ਇਕੱਤਰਤਾ ਦੇਸ਼-ਵਿਦੇਸ਼ ਵਿੱਚ ਸਿੱਖਾਂ ਪ੍ਰਤੀ ਵਾਪਰ ਰਹੇ ਇਸ ਨਫ਼ਰਤ ਭਰੇ ਵਰਤਾਰੇ ਪ੍ਰਤੀ ਗੰਭੀਰ ਚਿੰਤਾ ਪ੍ਰਗਟ ਕਰਦੀ ਹੋਈ ਇਸ ਨੂੰ ਸਿੱਖ ਭਾਈਚਾਰੇ ਦੇ ਮਨੁੱਖੀ ਅਧਿਕਾਰਾਂ ਦੀ ਘੋਰ ਉਲੰਘਣਾ ਕਰਾਰ ਦਿੰਦੀ ਹੈ। ਇਹ ਇਕੱਤਰਤਾ ਭਾਰਤ ਸਰਕਾਰ ਨੂੰ ਵੀ ਅਪੀਲ ਕਰਦੀ ਹੈ ਕਿ ਉਹ ਸਰਕਾਰੀ ਪੱਧਰ 'ਤੇ ਵੱਖ-ਵੱਖ ਦੇਸ਼ਾਂ ਨਾਲ ਸੰਪਰਕ ਸਾਧ ਕੇ ਸਿੱਖਾਂ ਦੇ ਵੱਖਰੇ ਧਰਮ ਅਤੇ ਵੱਖਰੀ ਕੌਮੀਅਤ ਬਾਰੇ ਜਾਣਕਾਰੀ ਪਹੁੰਚਾਉਣ ਵਿੱਚ ਸਹਾਇਤਾ ਕਰੇ ਤਾਂ ਜੋ ਵੱਖ-ਵੱਖ ਦੇਸ਼ਾਂ 'ਚ ਕੌਮੀਅਤ ਦੇ ਭੁਲੇਖੇ ਕਾਰਨ ਸਿੱਖਾਂ 'ਤੇ ਹੁੰਦੇ ਹਮਲਿਆਂ ਦੇ ਵਰਤਾਰੇ ਨੂੰ ਠੱਲ੍ਹਿਆ ਜਾ ਸਕੇ ਅਤੇ ਅਮਨਪਸੰਦ ਤੇ ਸਰਬੱਤ ਦਾ ਭਲਾ ਮੰਗਣ ਵਾਲੇ ਸਿੱਖ ਦੁਨੀਆਂ ਦੇ ਵੱਖ-ਵੱਖ ਹਿੱਸਿਆਂ 'ਚ ਵਸੱਦੇ ਹੋਏ ਉਥੋਂ ਦੀ ਸਰਬਪੱਖੀ ਉੱਨਤੀ ਵਿੱਚ ਆਪੋ ਆਪਣਾ ਯੋਗਦਾਨ ਪਾ ਸਕਣ।

## ਮਤਾ ਨੰ. ੫

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਅੱਜ ਦੀ ਇਕੱਤਰਤਾ ਇਸ ਗੱਲ 'ਤੇ ਗਹਿਰੀ ਚਿੰਤਾ ਪ੍ਰਗਟ ਕਰਦੀ ਹੈ ਕਿ ਅੱਜ ਵੀ ਸਾਡਾ ਸਮਾਜ ਜਾਤ-ਪਾਤ ਅਤੇ ਊਚ-ਨੀਚ ਦੇ ਕੋਹੜ ਤੋਂ ਪੂਰੀ ਤਰ੍ਹਾਂ ਮੁਕਤ ਨਹੀਂ ਹੋ ਸਕਿਆ। ਅੱਜ ਦੇਸ਼ ਦੇ ਵੱਖ-ਵੱਖ ਸੂਬਿਆਂ ਅਤੇ ਦੁਨੀਆਂ ਦੇ ਵੱਖ-ਵੱਖ ਦੇਸ਼ਾ ਵਿੱਚ ਜਾਤ, ਨਸਲ, ਰੰਗ ਅਤੇ ਇਲਾਕਿਆਂ ਦੇ ਆਧਾਰ 'ਤੇ ਵਿਤਕਰਿਆਂ ਦੀਆਂ ਮੰਦਭਾਗੀਆਂ ਘਟਨਾਵਾਂ ਸਾਹਮਣੇ ਆਉਂਦੀਆਂ ਰਹਿੰਦੀਆਂ ਹਨ, ਜੋ ਕਿ ਅਜੋਕੇ ਵਿਸ਼ਵ ਭਾਈਚਾਰੇ ਅੱਗੇ ਦਰਪੇਸ਼ ਇੱਕ ਬਹੁਤ ਵੱਡੀ ਚੁਣੌਤੀ ਹੈ। ਇਸ ਚੁਣੌਤੀ ਦਾ ਮੁਕਾਬਲਾ ਗੁਰੁ ਆਸ਼ੇ ਅਤੇ ਗੁਰੂ ਸਿਧਾਂਤਾਂ ਮ੍ਤਾਬਿਕ ਹੀ ਕੀਤਾ ਜਾ ਸਕਦਾ ਹੈ। ਇਸ ਲਈ ਅੱਜ ਦੀ ਇਹ ਇਕੱਤਰਤਾ ਸਮੁੱਚੀ ਮਾਨਵਤਾ ਨੂੰ ਗੁਰੂ ਸਾਹਿਬਾਨ ਵੱਲੋਂ ਦਰਸਾਏ ਮਾਰਗ ਤੇ ਚਲਦਿਆਂ ਪੁਰਜੋਰ ਅਪੀਲ ਕਰਦੀ ਹੈ ਕਿ ਜਾਤ-ਪਾਤ, ਊਚ-ਨੀਚ, ਰੰਗ, ਨਸਲ ਆਦਿ ਵਖਰੇਵਿਆਂ ਤੋਂ ਉਪਰ ਉਠ ਕੇ ਇੱਕ ਅਜਿਹੇ ਆਦਰਸ਼ਕ ਸਮਾਜ ਦੀ ਸਿਰਜਣਾ ਕੀਤੀ ਜਾਵੇ ਜਿਸ ਵਿੱਚ ਹਰ ਵਿਅਕਤੀ ਇੱਜ਼ਤ ਅਤੇ ਮਾਣ-ਸਨਮਾਨ ਦੀ ਜਿੰਦਗੀ ਜੀਅ ਸਕੇ। ਇਸ ਮੰਤਵ ਦੀ ਪ੍ਰਾਪਤੀ ਲਈ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੀ ਆਪਣਾ ਪੂਰਨ ਯੋਗਦਾਨ ਪਾਵੇਗੀ।

## ਮਤਾ ਨੰ. ੬

ਅੱਜ ਸਾਡਾ ਸਮਾਜ ਬਹੁਤ ਸਾਰੀਆਂ ਕੁਰੀਤੀਆਂ ਦਾ ਸ਼ਿਕਾਰ ਹੋ ਚੁੱਕਾ ਹੈ। ਇਹ ਆਰਥਿਕ ਸਮੱਸਿਆਵਾਂ ਦੇ ਨਾਲ-ਨਾਲ ਸਮਾਜਿਕ ਬੁਰਾਈਆਂ ਦਾ ਵੀ ਕਾਰਨ ਬਣ ਰਹੀਆਂ ਹਨ। ਗਰੀਬੀ ਅਤੇ ਬੇਰੁਜਗਾਰੀ ਵਰਗੀਆਂ ਸਮੱਸਿਆਵਾਂ ਦਿਨੋ-ਦਿਨ ਗੰਭੀਰ ਰੂਪ ਅਖਤਿਆਰ ਕਰ ਰਹੀਆਂ ਹਨ। ਸਾਡੇ ਲੋਕਾਂ ਅੰਦਰ ਦੇਖਾ-ਦੇਖੀ ਵਿਆਹਾਂ-ਸ਼ਾਦੀਆਂ ਅਤੇ ਹੋਰ ਸਮਾਜਿਕ ਸਮਾਗਮਾਂ 'ਚ ਇਕ ਦੂਜੇ ਨਾਲੋਂ ਵੱਧ ਚੜ੍ਹ ਕੇ ਫਜੂਲ ਖਰਚੀ ਕਾਰਨ ਬਹੁਤੇ ਲੋਕ ਕਰਜ਼ਿਆਂ ਦੇ ਬੋਝ ਹੇਠ ਦੱਬੇ ਜਾਂਦੇ ਹਨ। ਇਸ ਰੁਝਾਨ ਕਰਕੇ ਹੀ ਭਰੂਣ ਹੱਤਿਆ ਬਹੁਤ ਹੋਣ ਲੱਗ ਗਈਆਂ ਹਨ। ਫਜੂਲ ਖਰਚੀ ਦੇ ਗਲਤ ਸਮਾਜਿਕ ਰੁਝਾਨ ਕਾਰਨ ਪੰਜਾਬ ਦਾ ਕਿਸਾਨ, ਵਪਾਰੀ, ਮੁਲਾਜ਼ਮ ਅਤੇ ਕਿਰਤੀ ਵਰਗ ਆਦਿ ਅਸੰਤੁਸ਼ਟੀ ਅਤੇ ਬੇਚੈਨੀ ਵਾਲੀ ਜਿੰਦਗੀ ਜੀਅ ਰਿਹਾ ਹੈ। ਸਾਡਾ ਵਿਸ਼ਵਾਸ ਹੈ ਕਿ ਦਸ ਗੁਰੂ ਸਾਹਿਬਾਨ ਵੱਲੋਂ ਦਰਸਾਏ ਗੁਰਮਤਿ ਫਲਸਫੇ ਅੰਦਰ ਹਰੇਕ ਸਮੱਸਿਆ ਦਾ ਹੱਲ ਮੌਜੂਦ ਹੈ। ਇਸ ਬੇਚੈਨੀ ਅਤੇ ਨਾ-ਬਰਾਬਰੀ ਨੂੰ ਦੂਰ ਕਰਨ

ਲਈ ਗੁਰੂ ਸਾਹਿਬਾਨ ਵੱਲੋਂ ਦਰਸਾਈ ਸਾਦਗੀ ਵਾਲੀ ਜੀਵਨ-ਜਾਚ ਨੂੰ ਅਪਨਾਉਣ ਦੀ ਬਹੁਤ ਵੱਡੀ ਲੋੜ ਹੈ। ਇਹ ਇਕੱਤਰਤਾ ਸਮੂਹ ਧਾਰਮਿਕ, ਸਮਾਜਿਕ, ਵਪਾਰਕ, ਰਾਜਨੀਤਕ ਜਥੇਬੰਦੀਆਂ, ਪਿੰਡਾਂ ਦੀਆਂ ਪੰਚਾਇਤਾਂ, ਲੇਖਕਾਂ, ਬੁੱਧੀਜੀਵੀਆਂ ਅਤੇ ਸਮਾਜ ਦੇ ਹੋਰ ਸਾਰੇ ਵਰਗਾਂ ਨੂੰ ਪੂਰਜ਼ੋਰ ਅਪੀਲ ਕਰਦੀ ਹੈ ਕਿ ਉਹ ਸਮਾਜ ਅੰਦਰ ਸਾਦੇ ਰੀਤੀ ਰਿਵਾਜਾਂ ਨੂੰ ਉਤਸ਼ਾਹਿਤ ਕਰਨ ਲਈ ਇੱਕ ਸਮਾਜ ਸੁਧਾਰ ਲਹਿਰ ਦੀ ਸਿਰਜਣਾ ਕਰਨ ਲਈ ਅੱਗੇ ਆਉਣ ਤਾਂ ਜੋ ਇੱਕ ਚੰਗੇ ਅਤੇ ਸਿਹਤਮੰਦ ਸਮਾਜ ਦੀ ਸਿਰਜਣਾ ਕੀਤੀ ਜਾ ਸਕੇ।

## ਮਤਾ ਨੰ. ੭

ਅੱਜ ਦੀ ਇਕੱਤਰਤਾ ਪੁਰਜੋਰ ਮੰਗ ਕਰਦੀ ਹੈ ਕਿ ਪੰਜਾਬ ਅਤੇ ਦੇਸ਼ ਦੀਆਂ ਵੱਖ ਵੱਖ ਜੇਲਾਂ ਵਿੱਚ ਨਜਰਬੰਦ ਅਤੇ ਆਪਣੀਆਂ ਸਜਾਵਾਂ ਪੂਰੀਆਂ ਕਰ ਚੁੱਕੇ ਸਾਰੇ ਸਿੱਖ ਕੈਦੀਆਂ ਨੂੰ ਤੁਰੰਤ ਰਿਹਾ ਕੀਤਾ ਜਾਵੇ। ਇਹ ਇਕਤੱਰਤਾ ਇਸ ਗੱਲ ਉਪਰ ਗਹਿਰੀ ਚਿੰਤਾ ਅਤੇ ਰੋਸ ਦਾ ਪ੍ਰਗਟਾਵਾ ਕਰਦੀ ਹੈ ਕਿ ਸਾਹਿਬ ਸ੍ਰੀ ਗੁਰੂ ਨਾਨਕ ਦੇਵ ਜੀ ਦੇ ੫੫੦ ਸਾਲਾਂ ਪ੍ਰਕਾਸ਼ ਪੁਰਬ ਸਮੇਂ ਸਦਭਾਵਨਾਂ ਤਹਿਤ ਕੇਂਦਰ ਸਰਕਾਰ ਨੇ ਜਿਨ੍ਹਾਂ ਸਿੱਖ ਕੈਦੀਆਂ ਦੀ ਰਿਹਾਈ ਦੇ ਹੁਕਮਾਂ ਦੇ ਵੱਡੇ ਐਲਾਨ ਕੀਤੇ ਸਨ ਉਹਨਾਂ ਨੂੰ ਅਮਲੀ ਜਾਮਾਂ ਨਹੀਂ ਪਹਿਨਾਇਆ ਗਿਆ। ਇਸ ਨਾਲ ਸਮੁੱਚੇ ਸਿੱਖ ਜਗਤ ਵਿੱਚ ਰੋਹ ਅਤੇ ਬੇਭਰੋਸਗੀ ਦੀ ਭਾਵਨਾ ਪੈਦਾ ਹੋਈ ਹੈ। ਇਹ ਇਕੱਤਰਤਾ ਕੇਂਦਰ ਅਤੇ ਸੂਬਾ ਸਰਕਾਰ ਨੂੰ ਫਿਰ ਜੋਰ ਦੇ ਕੇ ਕਹਿੰਦੀ ਹੈ ਕਿ ਮਾਨਵੀ ਆਧਾਰ 'ਤੇ ਉਪਰੋਕਤ ਸਮੂਹ ਕੈਦੀਆਂ ਨੂੰ ਤੁਰੰਤ ਰਿਹਾ ਕੀਤਾ ਜਾਵੇ।

## ਮਤਾ ਨੰ. ੮

ਸਿੱਖਾਂ ਦੀ ਸਿਰਮੌਰ ਅਤੇ ਲੋਕਤੰਤਰੀ ਸੰਸਥਾ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦੇ ਸੌ ਸਾਲਾ ਸਥਾਪਨਾ ਦਿਵਸ ਮੌਕੇ ਜੁੜਿਆ ਅੱਜ ਦਾ ਇਹ ਪੰਥਕ ਇਕੱਠ ਇਸ ਮਹਾਨ ਸੰਸਥਾ ਦੇ ਦਾਇਰੇ ਨੂੰ ਘਟਾਉਣ ਲਈ ਪੰਥ ਵਿਰੋਧੀਆ ਵੱਲੋਂ ਚੱਲੀਆਂ ਜਾ ਰਹੀਆਂ ਚਾਲਾਂ ਦਾ ਸਖਤ ਵਿਰੋਧ ਕਰਦਾ ਹੈ। ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਸਥਾਪਨਾ ਪਿੱਛੇ ਵੱਡੀਆਂ ਕੁਰਬਾਨੀਆਂ ਦਾ ਇਤਿਹਾਸ ਹੈ। ਪ੍ਰੰਤੂ ਪੰਥ ਵਿਰੋਧੀ ਸ਼ਕਤੀਆਂ ਸਿੱਖ ਸੰਸਥਾਵਾਂ ਤੇ ਪ੍ਰੰਪਰਾਵਾ ਨੂੰ ਲੜੀਵਾਰ ਕਮਜ਼ੋਰ ਕਰਨ ਦੀ ਨੀਤੀ ਹੇਠ ਚਲਦਿਆਂ ਸੰਨ ੨੦੧੪ ਵਿੱਚ ਹਰਿਆਣਾ ਦੀ ਕਾਂਗਰਸ ਸਰਕਾਰ ਨੇ ਇੱਕ ਗੈਰ ਕਾਨੂੰਨੀ ਢੰਗ ਨਾਲ ਫਰਜ਼ੀ ਕਾਨੂੰਨ ਬਣਾਕੇ ਇਸ ਸੰਸਥਾ ਦਾ ਦਾਇਰਾ ਛੋਟਾ ਕਰਨ ਦੀ ਘਿਨੌਣੀ ਕਾਰਵਾਈ ਕੀਤੀ ਜਿਸਦੀ ਅੱਜ ਦਾ ਪੰਥਕ ਇੱਕਠ ਕਰੜੀ ਨਿੰਦਿਆ ਕਰਦਾ ਹੋਇਆ ਇਸਨੂੰ ਪੂਰਨ ਤੌਰ ਤੇ ਰੱਦ ਕਰਦਾ ਹੈ। ਇਹ ਵੀ ਚਿਤਾਵਨੀ ਦਿੰਦਾ ਹੈ ਕਿ ਸਿੱਖ ਕੌਮ ਇਸ ਤਰ੍ਹਾਂ ਦੀਆਂ ਕੋਸ਼ਿਸ਼ਾ ਨੂੰ ਭਵਿੱਖ ਵਿੱਚ ਕਦੇ ਕਾਮਯਾਬ ਨਹੀਂ ਹੋਣ ਦੇਵੇਗੀ।

## ਮਤਾ ਨੰ. ੯

੧੯੮੪ ਵਿੱਚ ਉਸ ਵੇਲੇ ਦੀ ਕਾਂਗਰਸ ਸਰਕਾਰ ਦੇ ਹੁਕਮਾਂ ਤੇ ਸ੍ਰੀ ਦਰਬਾਰ ਸਾਹਿਬ, ਸ੍ਰੀ ਅੰਮ੍ਰਿਤਸਰ ਸਾਹਿਬ ਅਤੇ ਸ੍ਰੀ ਅਕਾਲ ਤਖ਼ਤ ਸਾਹਿਬ ਉਪਰ ਟੈਂਕਾਂ ਅਤੇ ਤੋਪਾ ਨਾਲ ਫੌਜੀ ਹਮਲਾ ਕੀਤਾ ਗਿਆ ਅਤੇ ਉਪਰੋਕਤ ਦੋਵਾਂ ਪਾਵਨ ਸਥਾਨਾਂ ਨੂੰ ਢਹਿ ਢੇਰੀ ਕਰਨ ਦੀ ਕੋਸ਼ਿਸ਼ ਕੀਤੀ ਗਈ। ਇਸ ਹਿਰਦੇ ਵੇਧਕ ਕਾਰਵਾਈ ਨਾਲ ਜਿਥੇ ਸਾਰੇ ਸਿੱਖ ਜਗਤ ਦੇ ਹਿਰਦੇ ਵਲੂੰਧਰੇ ਗਏ, ਉਥੇ ਭਾਰਤੀ ਫੌਜ ਵਿੱਚ ਸੇਵਾਵਾਂ ਦੇ ਰਹੇ ਸਿੱਖ ਫੌਜੀ ਵੀ ਆਪਣੀਆਂ ਭਾਵਨਾਵਾਂ ਨੂੰ ਕਾਬੂ ਵਿੱਚ ਨਾ ਰੱਖ ਸਕੇ ਅਤੇ ਜ਼ਜ਼ਬਾਤੀ ਹੋ ਕੇ ਬੈਰਿਕਾਂ ਛੱਡ ਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੀ ਰਾਖੀ ਲਈ ਆਪਣੀਆਂ ਨੌਕਰੀਆਂ ਦੀ ਪਰਵਾਹ ਨਾ ਕਰਦੇ ਸਮੇਂ ਵਹੀਰਾਂ ਘੱਤ ਕੇ ਚੱਲ ਪਏ। ਇਹ ਇਕੱਤਰਤਾਂ ਇਸ ਗੱਲ ਤੇ ਦ੍ਰਿੜ ਹੈ ਕਿ ਧਰਮੀ ਫੌਜੀਆਂ ਦਾ ਇਹ ਵਰਤਾਰਾ ਧਾਰਮਿਕ ਭਾਵਨਾਵਾਂ ਨੂੰ ਗਹਿਰੀ ਸੱਟ ਵੱਜਣ ਕਰਕੇ ਹੀ ਸੀ।

ਭਾਰਤੀ ਫੌਜ ਅਤੇ ਕੇਂਦਰ ਸਰਕਾਰ ਵੱਲੋਂ ਉਹਨਾਂ ਖਿਲਾਫ ਲਿਆ ਗਿਆ ਐਕਸ਼ਨ ਕੁਦਰਤੀ ਇਨਸਾਫ ਦੇ ਅਨੁਕੂਲ ਨਹੀਂ ਹੈ। ਇਸ ਲਈ ਇਹ ਇਕੱਤਰਤਾ ਮੰਗ ਕਰਦੀ ਹੈ ਕਿ ਇਹ ਫੈਸਲਾ ਰੱਦ ਕਰਕੇ ਉਹਨਾਂ ਦਾ ਕੇਸ ਹਮਦਰਦੀ ਨਾਲ ਮੁੜ ਵਿਚਾਰਿਆਂ ਜਾਵੇ ਅਤੇ ਉਹਨਾਂ ਨੂੰ ਸੇਵਾ ਨਿਯਮਾਂ ਮੁਤਾਬਿਕ ਸਾਰੇ ਹੱਕ ਦਿੱਤੇ ਜਾਣ।

## ਮਤਾ ਨੰ. ੧੦

ਭਾਰਤ ਇੱਕ ਵਿਸ਼ਾਲ ਬਹੁ ਧਰਮੀ ਅਤੇ ਬਹੁ ਭਾਸ਼ਾਈ ਦੇਸ਼ ਹੈ ਜਿਸ ਵਿੱਚ ਵੱਖ-ਵੱਖ ਸੂਬਿਆਂ ਵਿੱਚ ਅਲੱਗ-ਅਲੱਗ ਸਭਿਆਚਾਰਾਂ, ਕਿੱਤਿਆਂ ਅਤੇ ਵਰਗਾ ਦੇ ਲੋਕ ਰਹਿੰਦੇ ਹਨ। ਦੇਸ਼ ਦੇ ਸੰਵਿਧਾਨ ਘਾੜਿਆਂ ਨੇ ਸੰਵਿਧਾਨ ਦਾ ਨਿਰਮਾਣ ਕਰਦੇ ਹੋਏ ਇਸ ਗੱਲ ਨੂੰ ਯਕੀਨੀ ਬਣਾਇਆ ਸੀ ਕਿ ਬਹੁਗਿਣਤੀ ਦੇ ਨਾਲਨਾਲ ਦੇਸ਼ ਦੀਆਂ ਘੱਟ ਗਿਣਤੀਆਂ ਵੀ ਸੰਪੂਰਨ ਆਜਾਦੀ ਨਾਲ ਦੇਸ਼ ਦੀ ਏਕਤਾ, ਅਖੰਡਤਾ ਅਤੇ ਸਰਬਪੱਖੀ ਵਿਕਾਸ ਵਿੱਚ ਹਿੱਸਾ ਪਾ ਸਕਣ ਅਤੇ ਬਿਨਾਂ ਡਰ-ਭੈਅ ਦੇ ਸਵੈਮਾਣ ਨਾਲ ਜਿੰਦਗੀ ਬਤੀਤ ਕਰ ਸਕਣ। ਹਰ ਇੱਕ ਨੂੰ ਧਾਰਮਿਕ ਤੌਰ 'ਤੇ ਵੀ ਪੂਰਨ ਅਜ਼ਾਦੀ ਹੋਵੇ ਅਤੇ ਦੇਸ਼ ਦੇ ਹਰ ਖਿੱਤੇ ਵਿੱਚ ਧਾਰਮਿਕ ਸਹਿਣਸ਼ੀਲਤਾ ਦਾ ਵਾਤਾਵਰਣ ਹੋਵੇ। ਹਰ ਔਰਤ ਅਤੇ ਮਰਦ ਨੂੰ ਬਰਾਬਰੀ ਦੇ ਅਧਿਕਾਰ ਹੋਣ। ਊਚ-ਨੀਚ ਅਤੇ ਛੂਤ-ਛਾਤ ਨੂੰ ਸੰਵਿਧਾਨਿਕ ਕਦਰਾ-ਕੀਮਤਾ ਰਾਹੀਂ ਮੁਕੰਮਲ ਤੌਰ ਤੇ ਨਕਾਰਿਆ ਗਿਆ। ਪਰ ਪਿਛਲੇ ਕੁੱਝ ਸਮਿਆ ਤੋਂ ਇਹ ਮਹਿਸੂਸ ਕੀਤਾ ਜਾ ਰਿਹਾ ਹੈ ਕਿ ਦੇਸ਼ ਵਿੱਚ ਧਾਰਮਿਕ ਸਹਿਣਸ਼ੀਲਤਾ ਘੱਟ ਰਹੀ ਹੈ ਅਤੇ ਘੱਟ ਗਿਣਤੀਆਂ ਵਿੱਚ ਅਸੁਰੱਖਿਆ ਦੀ ਭਾਵਨਾ ਪ੍ਰਬਲ ਹੋ ਰਹੀ ਹੈ ਜੋ ਕਿ ਕਿਸੇ ਵੀ ਸੱਭਿਅਕ ਸਮਾਜ ਲਈ ਸ਼ੁਭ ਸੰਕੇਤ ਨਹੀਂ ਕਿਹਾ ਜਾ ਸਕਦਾ। ਅੱਜ ਦੀ ਇਹ ਇਕੱਤਰਤਾ ਮੰਗ ਕਰਦੀ ਹੈ ਕਿ ਇਸ ਨਾਂਹ ਪੱਖੀ ਪ੍ਰਵਿਰਤੀ ਨੂੰ ਤੁਰੰਤ ਰੋਕਿਆ ਜਾਵੇ ਅਤੇ ਦੇਸ਼ ਦੀ ਏਕਤਾ ਅਤੇ ਮਜ਼ਬੂਤੀ ਲਈ ਘੱਟ ਗਿਣਤੀਆ ਦੇ ਹੱਕਾਂ ਵੱਲ ਵਿਸ਼ੇਸ਼ ਧਿਆਨ ਦਿੱਤਾ ਜਾਵੇ।

## ਮਤਾ ਨੰ. ੧੧

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਸੌ ਸਾਲਾ ਸਥਾਪਨਾ ਦਿਵਸ ਮੌਕੇ ਜੁੜਿਆਂ ਅੱਜ ਦਾ ਇਹ ਪੰਥਕ ਇਕੱਠ ਭਾਰਤ ਸਰਕਾਰ ਵੱਲੋਂ ਪਾਸ ਕੀਤੇ ਗਏ ਕਿਸਾਨ ਵਿਰੋਧੀ ਕਾਲੇ ਕਾਨੂੰਨਾਂ ਨੂੰ ਕਿਸਾਨ ਮਾਰੂ ਕਰਾਰ ਦਿੰਦਿਆਂ ਇਨ੍ਹਾਂ ਨੂੰ ਵਾਪਸ ਲੈਣ ਦੀ ਅਪੀਲ ਕਰਦਾ ਹੈ। ਕੇਂਦਰ ਸਰਕਾਰ ਵੱਲੋਂ ਬਣਾਏ ਗਏ ਇਹ ਤਿੰਨ ਕਾਨੂੰਨ ਦੇਸ਼ ਦੀ ਕਿਸਾਨੀ ਨੂੰ ਦਬਾਉਣ ਅਤੇ ਬਰਬਾਦ ਕਰਨ ਵਾਲੇ ਹਨ, ਜਿਸ ਨਾਲ ਪੂਰੇ ਦੇਸ਼ ਕਿਸਾਨਾਂ ਅੰਦਰ ਭਾਰੀ ਵਿਰੋਧ ਅਤੇ ਗੁੱਸੇ ਦੀ ਲਹਿਰ ਪਾਈ ਜਾ ਰਹੀ ਹੈ। ਇਸ ਨੂੰ ਲੈ ਕੇ ਕਿਸਾਨਾਂ ਵੱਲੋਂ ਬੀਤੇ ਕਈ ਦਿਨਾਂ ਤੋਂ ਸੰਘਰਸ਼ ਜਾਰੀ ਹੈ। ਇਨ੍ਹਾਂ ਕਿਸਾਨ ਵਿਰੋਧੀ ਕਾਲੇ ਕਾਨੂੰਨਾਂ ਨਾਲ ਸਭ ਤੋਂ ਵੱਧ ਪੰਜਾਬ ਅਤੇ ਹਰਿਆਣੇ ਦੇ ਕਿਸਾਨ ਪ੍ਰਭਾਵਿਤ ਹੋਣਗੇ। ਦੇਸ਼ ਦੇ ਕਿਸਾਨਾਂ ਨੇ ਸੱਪਾਂ ਦੀਆਂ ਸਿਰੀਆਂ ਮਿੱਧ ਕੇ ਨੰਗੇ ਧੜ ਆਪਣੀ ਜਾਨ ਦੀ ਪ੍ਰਵਾਹ ਨਾ ਕਰਦੇ ਹੋਏ ਦੇਸ਼ ਲੋਕਾਂ ਦਾ ਢਿੱਡ ਭਰਿਆ ਹੈ ਅਤੇ ਅਨਾਜ ਦੇ ਮਾਮਲੇ 'ਚ ਭਾਰਤ ਨੂੰ ਆਤਮ ਨਿਰਭਰ ਬਣਾਇਆ। ਜੇਕਰ ਕਿਸਾਨੀ ਹੀ ਖੁਸ਼ਹਾਲ ਨਾ ਰਹੀ, ਤਾਂ ਇਸ ਦਾ ਅਸਰ ਦੇਸ਼ ਦੇ ਹਰ ਵਰਗ 'ਤੇ ਪੈਣਾ ਸੁਭਾਵਿਕ ਹੈ। ਕਿਸਾਨ ਦੇਸ਼ ਦੇ ਅੰਨਦਾਤਾ ਵੱਜੋਂ ਜਾਣਿਆ ਜਾਂਦਾ ਹੈ, ਇਸ ਲਈ ਕਿਸਾਨਾਂ ਦੀ ਬਾਂਹ ਫੜ੍ਹਨਾ ਸਰਕਾਰਾਂ ਦਾ ਪਹਿਲਾਂ ਫ਼ਰਜ਼ ਹੈ। ਪਰੰਤੂ ਕੇਂਦਰ ਸਰਕਾਰ ਦਾ ਕਿਸਾਨਾਂ ਪ੍ਰਤੀ ਅੜੀਅਲ ਰਵੱਈਆ ਗੁਰੂ ਸਾਹਿਬਾਨ ਦੇ ਕਿਰਤ ਦੇ ਸਿਧਾਂਤ ਨੂੰ ਸਮਰਪਿਤ ਕਿਸਾਨੀ ਨੂੰ ਖਤਮ ਕਰਨ ਵਾਲਾ ਹੈ। ਇਹ ਕੇਂਦਰ ਦਾ ਰਵੱਈਆਂ ਪੰਜਾਬ ਨੂੰ ਆਰਥਿਕ ਤਬਾਹੀ ਵੱਲ ਧੱਕ ਰਿਹਾ ਹੈ। ਅੱਜ ਦਾ ਇਹ ਪੰਥਕ ਇਕੱਠ ਕਿਸਾਨੀ ਸੰਘਰਸ਼ ਕਰ ਰਹੀਆਂ ਜਥੇਬੰਦੀਆਂ ਦੀ ਪੁਰਜ਼ੋਰ ਹਮਾਇਤ ਕਰਦਾ ਹੈ ਅਤੇ ਗੁਰੂ ਸਾਹਿਬ ਅੱਗੇ ਅਰਦਾਸ ਕਰਦਾ ਹੈ ਕਿ ਉਹ ਕਿਸਾਨਾਂ ਦੇ ਸੰਘਰਸ਼ ਵਿੱਚ ਅੰਗ ਸੰਗ ਸਹਾਈ ਹੋਣ।

